ਚੇਤ (ਨਾਨਕਸ਼ਾਹੀ ਸੰਮਤ ੫੫੩)
ਮਾਰਚ 2021

2/- ਰੁਪਏ
RNI No. 88/57, Vol. 65, Issue 3, March 2021

ਮਾਸਿਕ

# ਗੁਰਦੁਆਰਾ ਗਜ਼ਟ



ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ






ਸਾਕਾ ਸ੍ਰੀ ਨਨਕਾਣਾ ਸਾਹਿਬ ਦੀ 100 ਸਾਲਾ ਸ਼ਤਾਬਦੀ ਦੇ ਸਮਾਗਮਾਂ ਦੌਰਾਨ ਪਿੰਡ ਗੋਧਰਪੁਰ (ਗੁਰਦਾਸਪੁਰ) ਵਿਖੇ ਬੀਬੀ ਤੇਜ ਕੌਰ ਜੀ ਤੇ ਬੀਬੀ ਇੰਦਰ ਕੌਰ ਜੀ ਦੀ ਯਾਦ ਵਿਚ ਕਰਵਾਏ ਗਏ ਇਸਤਰੀ ਸਮਾਗਮ ਸਮੇਂ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ।
ਹੇਠਾਂ– ਇਸਤਰੀ ਸਮਾਗਮ ਦੌਰਾਨ ਹਾਜ਼ਰ ਸੰਗਤਾਂ ਦਾ ਵੱਡਾ ਇਕੱਠ। (20 ਫਰਵਰੀ)

 ੧ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਚੇਤ | : | ਨਾਨਕਸ਼ਾਹੀ ਸੰਮਤ ੫੫੩ |
| ਅੰਕ 3 | : | ਜਿਲਦ 65 |
| ਮਾਰਚ | : | 2021 |

| | | |
|---|---|---|
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਹਰਭਜਨ ਸਿੰਘ ਵਕਤਾ |

| | | |
|---|---|---|
| ਡਿਜ਼ਾਈਨ | : | ਮਨਪ੍ਰੀਤ ਸਿੰਘ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

***Website : www.sgpc.net***
***E-mail : gurdwaragazette@gmail.com***
***info@sgpc.net***
***Phone : 0183-255 3956-60, Ext. 254***




## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

---

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***

# ਤਤਕਰਾ



---

## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਚੇਤ

| | |
|---|---|
| * ਕਿਵਾੜ ਖੁੱਲ੍ਹਣ ਦਾ ਸਮਾਂ | ੨-੩੦ ਵਜੇ ਅੰਮ੍ਰਿਤ ਵੇਲੇ |
| ਕੀਰਤਨ ਆਰੰਭ | ੨-੩੦ ਵਜੇ ਅੰਮ੍ਰਿਤ ਵੇਲੇ |
| * ਆਸਾ ਦੀ ਵਾਰ ਦਾ ਕੀਰਤਨ ਆਰੰਭ | ੩-੩੦ ਵਜੇ ਸਵੇਰੇ |
| * ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ | ੪-੩੦ ਵਜੇ ਸਵੇਰੇ |
| * ਪਹਿਲਾ ਹੁਕਮਨਾਮਾ | ੫-੦੦ ਵਜੇ ਸਵੇਰੇ |
| * ਪਹਿਲੀ ਅਰਦਾਸ | ੫-੩੦ ਵਜੇ ਸਵੇਰੇ |
| * ਸ੍ਰੀ ਆਸਾ ਦੀ ਵਾਰ ਦੀ ਸਮਾਪਤੀ | ੬-੩੦ ਵਜੇ ਸਵੇਰੇ |
| * ਦੂਸਰੀ ਅਰਦਾਸ ਤੇ ਹੁਕਮਨਾਮਾ | ੬-੩੦ ਤੋਂ ੬-੪੫ ਵਜੇ ਸਵੇਰੇ |

* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।

| | |
|---|---|
| * ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ | ੯-੪੫ ਵਜੇ ਰਾਤ |
| * ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ | ੧੦-੦੦ ਵਜੇ ਰਾਤ |
| * ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ | ੧੦-੧੫ ਵਜੇ ਰਾਤ |

* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ :*

**ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# ੧੬ ਮਾਰਚ ਤੋਂ ੧੫ ਅਪ੍ਰੈਲ ਤਕ ਦੇ ਇਤਿਹਾਸਕ ਦਿਹਾੜੇ

ੑ੧੯ ਮਾਰਚ — ਨਦੌਣ ਦੀ ਲੜਾਈ ਵਿਚ ਭਾਈ ਸੋਹਨ ਚੰਦ (ਭਾਈ ਮਨੀ ਸਿੰਘ ਦੇ ਭਰਾ) ਸ਼ਹੀਦ ਹੋਏ। (੧੯-੩-੧੬੯੦)

੨੧ ਮਾਰਚ — ਅਕਾਲੀ ਦਲ ਨੇ 'ਸਿੱਖ ਸਟੇਟ' ਲਈ ਇਕ ਮਤਾ ਪਾਸ ਕੀਤਾ। (੨੧-੩-੧੯੪੬)

੨੨ ਮਾਰਚ — ਜੈਤੋ ਦੇ ਮੋਰਚੇ ਲਈ ਤੀਜਾ ਸ਼ਹੀਦੀ ਜਥਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜੈਤੋ ਲਈ ਰਵਾਨਾ ਹੋਇਆ। (੨੨-੩-੧੯੨੪)

੨੩ ਮਾਰਚ — ਸ. ਭਗਤ ਸਿੰਘ ਨੂੰ ਲਾਹੌਰ ਜੇਲ੍ਹ ਵਿਚ ਫਾਂਸੀ ਦਿੱਤੀ ਗਈ। (੨੩-੩-੧੯੩੧)

੨੪ ਮਾਰਚ — ਅਨੰਦਪੁਰ ਸਾਹਿਬ ਵਿਖੇ ਇਕ ਵਿਸ਼ਾਲ ਅਕਾਲੀ ਕਾਨਫਰੰਸ ਹੋਈ ਜਿਸ ਵਿਚ ਸਿੱਖਾਂ ਦੇ ਗੁਰਧਾਮਾਂ ਦੇ ਪ੍ਰਬੰਧ ਵਿਚ ਸਰਕਾਰੀ ਦਖ਼ਲ-ਅੰਦਾਜ਼ੀ ਦੀ ਨਿੰਦਾ ਕੀਤੀ ਗਈ। (੨੪-੩-੧੯੫੯)

੨੫ ਮਾਰਚ — (ੳ) ਜਥੇਦਾਰ ਮੋਹਣ ਸਿੰਘ ਤੁੜ ਸ਼੍ਰੋਮਣੀ ਅਕਾਲੀ ਦਲ ਦੇ ਕਾਰਜਕਾਰੀ ਪ੍ਰਧਾਨ ਬਣੇ। (੨੫-੩-੧੯੭੨)

(ਅ) ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ 'ਸਿੱਖ ਇੱਕ ਕੌਮ ਹਨ' ਦਾ ਮਤਾ ਪਾਸ ਕੀਤਾ। (੨੫-੩-੧੯੮੧)

੨੭ ਮਾਰਚ — ਜੈਤੋ ਦੇ ਮੋਰਚੇ ਦਾ ਚੌਥਾ ਸ਼ਹੀਦੀ ਜਥਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਰਵਾਨਾ ਹੋਇਆ। (੨੭-੩-੧੯੨੪)

੨੯ ਮਾਰਚ — (ੳ) ਦੂਜੀ ਪਾਤਸ਼ਾਹੀ ਸ੍ਰੀ ਗੁਰੂ ਅੰਗਦ ਦੇਵ ਜੀ ਜੋਤੀ-ਜੋਤਿ ਸਮਾਏ। (੨੯-੩-੧੫੫੨)

(ਅ) 'ਅਕਾਲੀ ਦਲ' ਦਾ ਨਾਮ 'ਸ਼੍ਰੋਮਣੀ ਅਕਾਲੀ ਦਲ' ਰੱਖਿਆ ਗਿਆ। (੨੯-੩-੧੯੨੨)

੩੦ ਮਾਰਚ — ਸਿੱਖਾਂ ਨੇ ਕਿਲ੍ਹਾ ਰਾਮ ਰੌਣੀ (ਅੰਮ੍ਰਿਤਸਰ) ਦੀ ਨੀਂਹ ਰੱਖੀ। (੩੦-੩-੧੭੪੭)

੩੧ ਮਾਰਚ — (ੳ) ਦੂਜੀ ਪਾਤਸ਼ਾਹੀ ਸ੍ਰੀ ਗੁਰੂ ਅੰਗਦ ਦੇਵ ਜੀ ਦਾ ਪ੍ਰਕਾਸ਼ ਹੋਇਆ। (੩੧-੩-੧੫੦੪)

(ਅ) ਚੀਫ਼ ਖਾਲਸਾ ਦੀਵਾਨ ਨੇ ਵਾਇਸਰਾਏ ਨੂੰ ਇਕ ਮੈਮੋਰੰਡਮ ਰਾਹੀਂ ਸਿੱਖਾਂ ਨੂੰ ਵੱਖ-ਵੱਖ ਕੌਂਸਲਾਂ ਤੇ ਸੇਵਾਵਾਂ ਵਿਚ ਪ੍ਰਤੀਨਿਧਤਾ ਦੇਣ ਦੀ ਮੰਗ ਕੀਤੀ। (੩੧-੩-੧੯੧੧)

੨ ਅਪ੍ਰੈਲ — ਭਾਈ ਪ੍ਰਿਥੀਪਾਲ ਸਿੰਘ, ਜਿਸਨੂੰ ਗੁਰੂ ਕਾ ਬਾਗ ਮੋਰਚੇ ਦੌਰਾਨ ਪੁਲਿਸ ਨੇ ਬੁਰੀ ਤਰ੍ਹਾਂ ਕੁੱਟਿਆ ਸੀ, ਗੁਰੂ ਰਾਮਦਾਸ ਹਸਪਤਾਲ ਵਿਖੇ ਦਮ ਤੋੜ ਗਿਆ। (੨-੪-੧੯੨੪)

੪ ਅਪ੍ਰੈਲ — (ੳ) ਸਿੱਖਾਂ ਦਾ ਇੱਕ ਜਥਾ ਸਿਰਾਂ 'ਤੇ ਕਾਲੀਆਂ ਦਸਤਾਰਾਂ ਸਜਾ ਕੇ ਨਨਕਾਣਾ ਸਾਹਿਬ ਪੁੱਜਾ ਅਤੇ ਅਕਾਲੀ ਦਲ ਦੀ ਭਰਤੀ ਸ਼ੁਰੂ ਕੀਤੀ। (੪-੪-੧੯੨੧)

(ਅ) ਅਕਾਲੀ ਦਲ ਦੇ ਸ਼ਾਂਤਮਈ 'ਰਸਤਾ ਰੋਕੋ' ਅੰਦੋਲਨ ਵਿਚ ਪੁਲਿਸ ਹੱਥੋਂ ਚੌਵੀ

ਸਿੱਖ ਸ਼ਹੀਦ ਹੋਏ। (੪-੪-੧੯੮੩)

੫ ਅਪ੍ਰੈਲ ਸਿੱਖਾਂ ਨੇ ੨੧ ਫਰਵਰੀ ਦੇ ਦਿਨ ਨੂੰ ਨਨਕਾਣਾ ਸਾਹਿਬ ਦੇ ਸ਼ਹੀਦਾਂ ਦੀ ਯਾਦ ਵਿਚ ਮਨਾਉਣ ਦਾ ਫੈਸਲਾ ਕੀਤਾ। (੫-੪-੧੯੨੧)

੬ ਅਪ੍ਰੈਲ ਪੰਜਾਬ ਸਰਕਾਰ ਨੇ ਅੰਮ੍ਰਿਤਸਰ ਜ਼ਿਲ੍ਹੇ ਵਿਚ 'ਪੰਜਾਬੀ ਸੂਬਾ' ਨਾਅਰੇ 'ਤੇ ਪਾਬੰਦੀ ਲਗਾ ਦਿੱਤੀ। (੬-੪-੧੯੫੫)

੧੨ ਅਪ੍ਰੈਲ (ੳ) ਜੈਤੋ ਦੇ ਮੋਰਚੇ ਲਈ ਪੰਜਵਾਂ ਸ਼ਹੀਦੀ ਜਥਾ ਰਵਾਨਾ ਹੋਇਆ। (੧੨-੪-੧੯੨੪)

(ਅ) ਮਾਸਟਰ ਤਾਰਾ ਸਿੰਘ ਤੇ ਪੰਡਤ ਨਹਿਰੂ ਦੀ ਇਕ ਮੀਟਿੰਗ ਵਿਚ ਸਰਕਾਰ ਵੱਲੋਂ ਸਿੱਖਾਂ ਦੇ ਧਾਰਮਿਕ ਮਾਮਲਿਆਂ ਵਿਚ ਦਖ਼ਲ ਨਾ ਦੇਣ ਦੀ ਸੰਧੀ ਹੋਈ। (੧੨-੪-੧੯੫੯)

੧੩ ਅਪ੍ਰੈਲ (ੳ) ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਤਰਨ ਤਾਰਨ ਵਿਖੇ ਸਰੋਵਰ ਦੀ ਖੁਦਵਾਈ ਸ਼ੁਰੂ ਕਰਵਾਈ। (੧੩-੪-੧੫੯੦)

(ਅ) ਜ਼ਲ੍ਹਿਆਂ ਵਾਲਾ ਬਾਗ 'ਚ ਅੰਗਰੇਜ਼ੀ ਫ਼ੌਜ ਨੇ ਸੈਂਕੜੇ ਲੋਕ ਗੋਲੀਆਂ ਨਾਲ ਸ਼ਹੀਦ ਕਰ ਦਿੱਤੇ। (੧੩-੪-੧੯੧੯)

(ੲ) 'ਪੰਜਾਬੀ ਭਾਸ਼ਾ' ਪੰਜਾਬ ਵਿਚ ਸਕੱਤਰੇਤ ਪੱਧਰ 'ਤੇ ਦਫ਼ਤਰੀ ਭਾਸ਼ਾ ਵਜੋਂ ਲਾਗੂ ਹੋਈ। (੧੩-੪-੧੯੬੮)

(ਸ) ਸੰਤ ਹਰਚੰਦ ਸਿੰਘ ਲੌਂਗੋਵਾਲ ਸ਼੍ਰੋਮਣੀ ਅਕਾਲੀ ਦਲ ਦੇ ਕਾਰਜਕਾਰੀ ਪ੍ਰਧਾਨ ਬਣੇ। (੧੩-੪-੧੯੭੬)

੧੪ ਅਪ੍ਰੈਲ (ੳ) ਪੰਜਾਬ ਵਿਚ ਸਿਵਲ-ਨਾ-ਫੁਰਮਾਨੀ ਲਹਿਰ ਸ਼ੁਰੂ ਹੋਈ। (੧੪-੪-੧੯੩੦)

(ਅ) ਭਾਰਤ ਸਰਕਾਰ ਨੇ ਜੋਧਪੁਰ ਕੈਦੀਆਂ ਦੀ ਮੁਲਾਕਾਤ 'ਤੇ ਪਾਬੰਦੀ ਲਗਾਈ। (੧੪-੪-੧੯੮੬)

■

## ਸੂਚਨਾ

ਸਕੱਤਰੇਤ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਪੱਤ੍ਰਿਕਾ ਅ:ਤ/20/231 ਮਿਤੀ 17-10-2020 ਰਾਹੀਂ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਜੀ ਦੇ ਹੋਏ ਆਦੇਸ਼ ਅਨੁਸਾਰ ਵਿਦਿਤ ਕੀਤਾ ਜਾਂਦਾ ਹੈ ਕਿ ਮਿਤੀ 18-09-2020 ਤੋਂ ਵਿਸ਼ਵ ਭਰ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਬਿਰਧ ਪਾਵਨ ਸਰੂਪਾਂ ਦੇ ਸਸਕਾਰ ਕਰਨ 'ਤੇ ਫਿਲਹਾਲ ਪਾਬੰਦੀ ਲਗਾ ਦਿੱਤੀ ਹੈ। ਉਪਰੋਕਤ ਦੇ ਅਧਾਰ 'ਤੇ ਗੁਰਦੁਆਰਾ ਸ੍ਰੀ ਅੰਗੀਠਾ ਸਾਹਿਬ ਵਿਖੇ ਵੀ ਬਿਰਧ ਪਾਵਨ ਸਰੂਪਾਂ ਦੇ ਸਸਕਾਰ ਦੀ ਸੇਵਾ ਬੰਦ ਕੀਤੀ ਜਾ ਚੁੱਕੀ ਹੈ।

**ਗੁਰਬਾਣੀ ਵਿਚਾਰ:**

# ਚੇਤਿ ਗੋਵਿੰਦੁ ਅਰਾਧੀਐ...

*ਚੇਤਿ ਗੋਵਿੰਦੁ ਅਰਾਧੀਐ ਹੋਵੈ ਅਨੰਦੁ ਘਣਾ॥*
*ਸੰਤ ਜਨਾ ਮਿਲਿ ਪਾਈਐ ਰਸਨਾ ਨਾਮੁ ਭਣਾ॥*
*ਜਿਨਿ ਪਾਇਆ ਪ੍ਰਭੁ ਆਪਣਾ ਆਏ ਤਿਸਹਿ ਗਣਾ॥*
*ਇਕੁ ਖਿਨੁ ਤਿਸੁ ਬਿਨੁ ਜੀਵਣਾ ਬਿਰਥਾ ਜਨਮੁ ਜਣਾ॥*
*ਜਲਿ ਥਲਿ ਮਹੀਅਲਿ ਪੂਰਿਆ ਰਵਿਆ ਵਿਚਿ ਵਣਾ॥*
*ਸੋ ਪ੍ਰਭੁ ਚਿਤਿ ਨ ਆਵਈ ਕਿਤੜਾ ਦੁਖੁ ਗਣਾ॥*
*ਜਿਨੀ ਰਾਵਿਆ ਸੋ ਪ੍ਰਭੂ ਤਿੰਨਾ ਭਾਗੁ ਮਣਾ॥*
*ਹਰਿ ਦਰਸਨ ਕੰਉ ਮਨੁ ਲੋਚਦਾ ਨਾਨਕ ਪਿਆਸ ਮਨਾ॥*
*ਚੇਤਿ ਮਿਲਾਏ ਸੋ ਪ੍ਰਭੂ ਤਿਸ ਕੈ ਪਾਇ ਲਗਾ॥੨॥* *(ਪੰਨਾ ੧੩੩)*

ਚੇਤ ਵਿਚ (ਬਸੰਤ ਰੁੱਤ ਆਉਂਦੀ ਹੈ, ਹਰ ਪਾਸੇ ਖਿੜੀ ਫੁਲਵਾੜੀ ਮਨ ਨੂੰ ਆਨੰਦ ਦਿੰਦੀ ਹੈ, ਜੇ) ਪਰਮਾਤਮਾ ਨੂੰ ਸਿਮਰੀਏ (ਤਾਂ ਸਿਮਰਨ ਦੀ ਬਰਕਤਿ ਨਾਲ) ਬਹੁਤ ਆਤਮਿਕ ਆਨੰਦ ਹੋ ਸਕਦਾ ਹੈ। ਪਰ ਜੀਭ ਨਾਲ ਪਰਮਾਤਮਾ ਦਾ ਨਾਮ ਜਪਣ ਦੀ ਦਾਤ ਸੰਤ-ਜਨਾਂ ਨੂੰ ਮਿਲ ਕੇ ਹੀ ਪ੍ਰਾਪਤ ਹੁੰਦੀ ਹੈ ।

ਉਸੇ ਬੰਦੇ ਨੂੰ ਜਗਤ ਵਿਚ ਜੰਮਿਆ ਜਾਣੋ (ਉਸੇ ਦਾ ਜਨਮ ਸਫਲਾ ਸਮਝੋ) ਜਿਸ ਨੇ (ਸਿਮਰਨ ਦੀ ਸਹਾਇਤਾ ਨਾਲ) ਪਰਮਾਤਮਾ ਦਾ ਮਿਲਾਪ ਹਾਸਲ ਕਰ ਲਿਆ (ਕਿਉਂਕਿ) ਪਰਮਾਤਮਾ ਦੀ ਯਾਦ ਤੋਂ ਬਿਨਾਂ ਇਕ ਛਿਨ-ਮਾਤਰ ਸਮਾਂ ਗੁਜ਼ਾਰਿਆਂ ਭੀ ਜ਼ਿੰਦਗੀ ਵਿਅਰਥ ਬੀਤਦੀ ਜਾਣੋ।

ਜਿਹੜਾ ਪ੍ਰਭੂ ਪਾਣੀ ਵਿਚ, ਧਰਤੀ ਵਿਚ, ਅਕਾਸ਼ ਵਿਚ, ਜੰਗਲਾਂ ਵਿਚ, ਹਰ ਥਾਂ ਵਿਆਪਕ ਹੈ, ਜੇ ਐਸਾ ਪ੍ਰਭੂ ਕਿਸੇ ਮਨੁੱਖ ਦੇ ਹਿਰਦੇ ਵਿਚ ਨਾ ਵਸੇ, ਤਾਂ ਉਸ ਮਨੁੱਖ ਦਾ (ਮਾਨਸਿਕ) ਦੁੱਖ ਬਿਆਨ ਨਹੀਂ ਹੋ ਸਕਦਾ।

(ਪਰ) ਜਿਨ੍ਹਾਂ ਬੰਦਿਆਂ ਨੇ ਉਸ (ਸਰਬ-ਵਿਆਪਕ) ਪ੍ਰਭੂ ਨੂੰ ਆਪਣੇ ਹਿਰਦੇ ਵਿਚ ਵਸਾਇਆ ਹੈ, ਉਨ੍ਹਾਂ ਦਾ ਭਾਗ ਜਾਗ ਪੈਂਦਾ ਹੈ ।

ਨਾਨਕ ਦਾ ਮਨ ਭੀ ਹਰੀ ਦੇ ਦੀਦਾਰ ਨੂੰ ਤਾਂਘਦਾ ਹੈ, ਨਾਨਕ ਦੇ ਮਨ ਵਿਚ ਹਰੀ ਦਰਸ਼ਨ ਦੀ ਪਿਆਸ ਹੈ। ਜਿਹੜਾ ਮਨੁੱਖ ਮੈਨੂੰ ਹਰੀ ਦਾ ਮਿਲਾਪ ਕਰਾ ਦੇਵੇ, ਮੈਂ ਉਸ ਦੀ ਚਰਨੀਂ ਲੱਗਾਂਗਾ ॥੨॥



*ਸੰਪਾਦਕੀ...*

# ਖ਼ਾਲਸਾ ਪੰਥ ਦਾ ਜਲੌ

ਸ੍ਰੀ ਅਨੰਦਪੁਰ ਸਾਹਿਬ ਦੀ ਸਿੱਖ ਤਵਾਰੀਖ ਅੰਦਰ ਵੱਡੀ ਧਾਰਮਿਕ ਮਹੱਤਤਾ ਤਾਂ ਹੈ ਹੀ, ਇਸਦੇ ਨਾਲ ਹੀ ਇਹ ਨਗਰੀ ਵਿਸ਼ਵ ਧਰਮ ਇਤਿਹਾਸ ਅੰਦਰ ਵੀ ਅਹਿਮ ਸਥਾਨ ਰੱਖਦੀ ਹੈ। ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਵੱਲੋਂ ਵਸਾਈ ਇਹ ਨਗਰੀ ਧਰਮ ਇਤਿਹਾਸ ਨੂੰ ਅਹਿਮ ਘਟਨਾਵਾਂ ਕਰਕੇ ਨਵੀਂ ਦਿਸ਼ਾ ਦੇ ਰੂਬਰੂ ਕਰਦੀ ਹੈ। ਦਸਵੇਂ ਪਤਾਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਵੱਲੋਂ ਇਥੇ ਸਾਜੇ ਗਏ ਖਾਲਸਾ ਪੰਥ ਦੇ ਨਾਲ-ਨਾਲ ਮਨੁੱਖੀ ਅਜ਼ਾਦੀ, ਸਵੈਮਾਣ ਅਤੇ ਨਿੱਡਰਤਾ ਦਾ ਪ੍ਰਤੀਕ ਹੋਲਾ-ਮਹੱਲਾ ਦੀ ਸ਼ੁਰੂਆਤ ਇਸਦੇ ਹਿੱਸੇ ਆਈ ਹੈ। ਗੁਰੂ ਸਾਹਿਬ ਦੇ ਸਮੇਂ ਤੋਂ ਹੀ ਹੋਲਾ-ਮਹੱਲਾ ਦਾ ਖਾਲਸਈ ਤਿਉਹਾਰ ਹਰ ਸਾਲ ਸਿੱਖ ਰਵਾਇਤਾਂ ਅਨੁਸਾਰ ਇਸ ਨਗਰੀ ਵਿਖੇ ਸ਼ਾਨੋ-ਸ਼ੌਕਤ ਨਾਲ ਮਨਾਇਆ ਜਾਂਦਾ ਹੈ। ਸਿੱਖ ਤਿਉਹਾਰਾਂ ਵਿਚ ਹੋਲਾ-ਮਹੱਲਾ ਦਾ ਅਹਿਮ ਸਥਾਨ ਹੈ, ਜਿਸਨੇ ਸਿੱਖਾਂ ਦੇ ਨਾਲ-ਨਾਲ ਸਮੁੱਚੀ ਮਾਨਵਤਾ ਨੂੰ ਇੱਕ ਕ੍ਰਾਂਤੀਕਾਰੀ ਸੁਨੇਹਾ ਦਿੱਤਾ, ਜੋ ਦੁਨੀਆ ਦੇ ਧਾਰਮਿਕ ਇਤਿਹਾਸ ਅੰਦਰ ਪ੍ਰਥਮ ਸ਼ਬਦਾਂ ਵਿਚ ਅੰਕਿਤ ਹੋਇਆ।

ਸਿੱਖ ਗੁਰੂ ਸਾਹਿਬਾਨ ਨੇ ਭਾਰਤੀ ਸੱਭਿਆਚਾਰ ਨੂੰ ਉਸਾਰੂ ਅਤੇ ਨਰੋਈ ਦਿਸ਼ਾ ਪ੍ਰਦਾਨ ਕੀਤੀ। ਸਿੱਖ ਧਰਮ ਵਿਚ ਅਨੇਕਾਂ ਤਿਉਹਾਰ ਖ਼ਾਲਸਈ ਰੰਗ ਵਿਚ ਪ੍ਰਚੱਲਤ ਹੋਏ। ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਹੋਲੀ ਨੂੰ ਅਧਿਆਤਮਕ ਰੰਗ ਵਿਚ ਚਿਤਵ ਕੇ ਨਵੇਂ ਅਰਥ ਦਿੱਤੇ ਜਿਸ ਤਹਿਤ 'ਹੋਲਾ ਮਹੱਲਾ' ਸਿੱਖਾਂ ਦੇ ਖਾਲਸਈ ਤਿਉਹਾਰ ਦੇ ਰੂਪ ਵਿਚ ਪ੍ਰਚੱਲਤ ਹੋਇਆ। ਗੁਰੂ ਸਾਹਿਬ ਨੇ ਪਹਿਲੀ ਵਾਰ ਹੋਲਾ ਮਹੱਲਾ ਚੇਤ ਵਦੀ ਏਕਮ ਸੰਮਤ ੧੭੫੭ ਬਿਕਰਮੀ ਨੂੰ ਸ੍ਰੀ ਅਨੰਦਪੁਰ ਸਾਹਿਬ ਵਿਖੇ ਮਨਾਇਆ। ਅਸਲ ਵਿਚ ਗੁਰੂ ਸਾਹਿਬ ਲੋਕਾਂ ਵਿਚ ਭਗਤੀ ਤੇ ਸ਼ਕਤੀ ਦੀਆਂ ਉੱਚੀਆਂ-ਸੁੱਚੀਆਂ ਭਾਵਨਾਵਾਂ ਦਾ ਸੰਚਾਰ ਕਰਨਾ ਚਾਹੁੰਦੇ ਸਨ। ਉਹ ਲੋਕਾਂ ਦਾ ਧਿਆਨ ਰੰਗਾਂ, ਪਿਚਕਾਰੀਆਂ ਆਦਿ ਮਹੱਤਵਹੀਣ ਤੇ ਨਿਗੂਣੀਆਂ ਕਾਰਗੁਜ਼ਾਰੀਆਂ ਵੱਲੋਂ ਹਟਾ ਕੇ ਸ਼ਸਤਰ ਵਿੱਦਿਆ ਦੇ ਅਭਿਆਸ ਵੱਲ ਲਾਉਣਾ ਚਾਹੁੰਦੇ ਸਨ ਅਤੇ ਲੋਕਾਂ ਨੂੰ ਸਵੈਮਾਣ ਨਾਲ ਜੀਣ ਲਈ ਆਪਣੀ ਰੱਖਿਆ ਕਰਨ ਦੇ ਯੋਗ ਬਣਾਉਣਾ ਚਾਹੁੰਦੇ ਸਨ।

ਸਿੱਖ ਧਰਮ ਵਿਚ ਸ਼ਸਤਰ ਵਿੱਦਿਆ ਦਾ ਬਹੁਤ ਮਹੱਤਵ ਮੰਨਿਆ ਗਿਆ ਹੈ। ਆਪਣੀ ਤੇ ਮਜ਼ਲੂਮਾਂ ਦੀ ਰੱਖਿਆ ਲਈ ਸ਼ਸਤਰ ਵਿੱਦਿਆ ਦਾ ਹੋਣਾ ਬਹੁਤ ਜ਼ਰੂਰੀ ਹੈ। ਖਾਲਸਾ ਸਾਜਣਾ ਅਤੇ ਹੋਲਾ-ਮਹੱਲਾ ਇਸੇ ਪ੍ਰਸੰਗ ਵਿਚ ਮਹੱਤਵਪੂਰਨ ਹਨ। ਹੋਲਾ ਮਹੱਲਾ ਸਿੱਖ ਕੌਮ ਸ਼ਸਤਰ ਕਲਾ ਵਿਚ ਨਿਪੁੰਨ ਕਰਨ ਲਈ ਸ਼ੁਰੂ ਕੀਤੀ ਇਤਿਹਾਸਕ ਰਵਾਇਤ ਹੈ। ਇਹ ਕਰਤਾਰੀ ਸ਼ਕਤੀ ਨਾਲ ਜੁੜੇ ਹੋਣ ਦਾ ਜਲੌ ਹੈ। ਕੱਚੇ ਰੰਗਾਂ ਦੀ ਗੁਲਾਮੀ ਵਿੱਚੋਂ ਨਿਕਲ ਕੇ ਪੱਕੇ ਰੰਗ ਕਰਤਾ ਪੁਰਖ ਨਾਲ ਇਕਮਿਕ ਹੋਣ ਦਾ ਮਾਰਗ ਹੈ। ਵਰਤਮਾਨ ਵਿਚ ਇਹ ਬੇਹੱਦ ਜ਼ਰੂਰੀ ਹੈ ਕਿ ਹੋਲਾ-ਮਹੱਲਾ ਦੀ ਮੂਲ ਭਾਵਨਾ ਤੋਂ ਸਿੱਖ ਨੌਜਵਾਨੀ ਨੂੰ ਜਾਣੂੰ ਕਰਵਾਇਆ ਜਾਵੇ। ਗੁਰੂ ਸਾਹਿਬਾਨ ਵੱਲੋਂ ਆਰੰਭ ਕੀਤੀਆਂ ਗਈਆਂ ਰਵਾਇਤਾਂ ਸਿੱਖੀ ਦਾ ਸਰਮਾਇਆ ਹਨ ਅਤੇ ਇਨ੍ਹਾਂ ਦੀ ਪਾਲਣਾ ਕਰਨਾ ਸਾਡਾ ਮੁੱਢਲਾ ਫਰਜ਼ ਹੈ। ਹੋਲਾ ਮਹੱਲਾ ਦੇ ਮੌਕੇ 'ਤੇ ਸਿੱਖ ਜਗਤ ਨੂੰ ਅਪੀਲ ਹੈ ਕਿ ਇਸ ਖਾਲਸਈ ਤਿਉਹਾਰ ਦੀ ਮੂਲ ਭਾਵਨਾ ਦਾ ਨੌਜੁਆਨੀ ਅੰਦਰ ਸੰਚਾਰ ਕਰਨ ਲਈ ਜ਼ਿੰਮੇਵਾਰੀ ਨਿਭਾਈ ਜਾਵੇ। ਜੇਕਰ ਸਾਡੀ ਨੌਜੁਆਨੀ ਆਪਣੀਆਂ ਇਤਿਹਾਸਕ ਰਵਾਇਤਾਂ ਤੋਂ ਜਾਣੂੰ ਹੋਵੇਗੀ ਤਾਂ ਨਿਰਸੰਦੇਹ ਕੌਮ ਦਾ ਭਵਿੱਖ ਚੜ੍ਹਦੀ ਕਲਾ ਵਾਲਾ ਹੋਵੇਗਾ।

# ਖ਼ਾਲਸੇ ਦਾ ਹੋਲਾ ਮਹੱਲਾ

*-ਬੀਬੀ ਜਗੀਰ ਕੌਰ**

ਪੁਰਾਤਨ ਸਮੇਂ ਤੋਂ ਹੀ ਹਿੰਦੁਸਤਾਨੀ ਲੋਕ ਆਪਣੀ ਸੱਭਿਅਤਾ, ਇਤਿਹਾਸਕ ਤੇ ਮਿਥਿਹਾਸਕ ਘਟਨਾਵਾਂ ਦੀ ਸੰਜੀਵਤਾ ਬਣਾਈ ਰੱਖਣ ਲਈ ਮੇਲਿਆਂ ਤੇ ਤਿਉਹਾਰਾਂ ਦਾ ਆਯੋਜਨ ਬੜੇ ਉਤਸ਼ਾਹ ਤੇ ਚਾਅ-ਮਲਾਰਾਂ ਨਾਲ ਕਰਦੇ ਹਨ। ਪਰ ਖ਼ਾਲਸਾ ਪੰਥ ਤਿਉਹਾਰਾਂ ਨੂੰ ਆਪਣੀ ਪਛਾਣ ਕਰਕੇ ਨਿਵੇਕਲੇ ਢੰਗ ਨਾਲ ਮਨਾਉਂਦਾ ਹੈ। ਇਸੇ ਅਨੁਸਾਰੀ 'ਹੋਲੀ' ਦੀ ਥਾਂ ਖ਼ਾਲਸਾ 'ਹੋਲਾ ਮਹੱਲਾ' ਮਨਾਉਂਦਾ ਹੈ। ਜਦੋਂ ਹੋਲੀ ਸਮਾਪਤ ਹੋ ਜਾਂਦੀ ਹੈ ਤਾਂ ਅਗਲੇ ਦਿਨ ਖ਼ਾਲਸੇ ਦਾ 'ਹੋਲਾ' ਹੁੰਦਾ ਹੈ। ਹੋਲੀ ਸਮੁੱਚੇ ਭਾਰਤ ਦਾ ਤੇ ਹੋਲਾ ਕੇਵਲ ਸਿੱਖਾਂ ਦਾ ਕੌਮੀ ਤਿਉਹਾਰ ਹੈ। ਹੋਲੀ ਦਾ ਤਿਉਹਾਰ ਫੱਗਣ ਵਿਚ ਆਉਂਦਾ ਹੈ ਇਸ ਕਰਕੇ ਇਸ ਨੂੰ 'ਫਾਗ' ਵੀ ਕਹਿੰਦੇ ਹਨ। ਹੋਲੇ ਮਹੱਲੇ ਦਾ ਆਰੰਭ ਅਨੰਦਪੁਰ ਸਾਹਿਬ ਵਿਖੇ ਹੋਲਗੜ੍ਹ ਦੇ ਅਸਥਾਨ 'ਤੇ ਦਸਮ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਆਪ ਕੀਤਾ। ਸ੍ਰੀ ਅਨੰਦਪੁਰ ਸਾਹਿਬ ਦੀ ਪਾਵਨ ਧਰਤੀ ਖਾਲਸਾ ਪੰਥ ਦੀ ਜਨਮ-ਭੂਮੀ ਹੈ। ਇਸ ਨਗਰੀ ਨੂੰ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਨੇ ਵਸਾਇਆ ਸੀ। ਉਨ੍ਹਾਂ ਨੇ ਕਹਿਲੂਰ ਦੇ ਰਾਜੇ ਪਾਸੋਂ ਕੀਰਤਪੁਰ ਸਾਹਿਬ ਤੋਂ ਪੰਜ ਕੁ ਮੀਲ ਉੱਤਰ-ਪੱਛਮ ਵੱਲ ਮਾਖੋਵਾਲ ਪਿੰਡ ਦੀ ਜ਼ਮੀਨ ਖਰੀਦ ਕੇ ਇਹ ਨਗਰ ਵਸਾਇਆ। ਸਤਲੁਜ ਦਰਿਆ ਦੇ ਕੰਢੇ 'ਤੇ ਪਹਾੜੀ ਖੇਤਰ ਵਿਚ ਸ੍ਰੀ ਅਨੰਦਪੁਰ ਸਾਹਿਬ ਦੀ ਸੋਭਾ ਅੱਜ ਪੂਰੇ ਵਿਸ਼ਵ ਵਿਚ ਹੈ। ਇਥੇ ਹੀ ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਖਾਲਸਾ ਪੰਥ ਦਾ ਜੰਗਜੂ ਤਿਉਹਾਰ ਹੋਲਾ-ਮਹੱਲਾ ਆਰੰਭ ਕੀਤਾ। ਗੁਰੂ ਸਾਹਿਬ ਵੱਲੋਂ ਸ਼ੁਰੂ ਕੀਤੇ ਗਏ ਇਸ ਹੋਲਾ-ਮਹੱਲਾ ਦਾ ਜਲੌ ਅੱਜ ਵੀ ਕਾਇਮ ਹੈ। ਹੋਲਾ ਮਹੱਲਾ ਦਾ ਮੰਤਵ ਸਿੱਖਾਂ ਅੰਦਰ 'ਫਤਹਿ' ਦੇ ਅਨੁਭਵ ਨੂੰ ਹੋਰ ਦ੍ਰਿੜ੍ਹ ਕਰਨਾ ਸੀ। ਇਸ ਕਰਕੇ ਜਿਥੋਂ ਹੋਲਾ ਮਹੱਲਾ ਆਰੰਭ ਹੁੰਦਾ ਹੈ ਉਸ ਥਾਂ ਦਾ ਨਾਂ ਹੋਲਗੜ੍ਹ ਰੱਖ ਦਿੱਤਾ ਤੇ ਜਿਥੇ ਸਮਾਪਤ ਹੁੰਦਾ ਹੈ ਉਸ ਥਾਂ ਦਾ ਨਾਂ 'ਫਤਹਗੜ੍ਹ' ਰੱਖਿਆ।

ਹੋਲਾ-ਮਹੱਲਾ ਦੋ ਸ਼ਬਦਾਂ ਦਾ ਸੁਮੇਲ ਹੈ। ਹੋਲਾ ਅਰਬੀ ਦਾ ਤੇ ਮਹੱਲਾ ਫਾਰਸੀ ਦਾ ਸ਼ਬਦ ਹੈ। ਭਾਈ ਕਾਨ੍ਹ ਸਿੰਘ ਨਾਭਾ ਨੇ 'ਮਹਾਨ ਕੋਸ਼' ਵਿਚ ਇਸਦੇ ਅਰਥ ਹਮਲਾ ਤੇ ਹਮਲਾ ਕਰਨ ਦੀ ਥਾਂ ਕੀਤੇ ਹਨ। ਉਨ੍ਹਾਂ ਅਨੁਸਾਰ ਯੁੱਧ ਵਿਦਿਆ ਦੇ ਅਭਿਆਸ ਨੂੰ ਨਿਤ ਨਵਾਂ ਰੱਖਣ ਵਾਸਤੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਚਲਾਈ ਰੀਤੀ ਅਨੁਸਾਰ ਚੇਤ ਵਦੀ ਇੱਕ ਨੂੰ ਸਿੱਖਾਂ ਵਿਚ ਹੋਲਾ ਮਹੱਲਾ ਹੁੰਦਾ ਹੈ। ਜਿਸਦਾ ਹੋਲੀ ਦੀ ਰਸਮ ਨਾਲ ਕੋਈ ਸਬੰਧ ਨਹੀਂ। ਮਹੱਲਾ ਇਕ ਪ੍ਰਕਾਰ ਦੀ ਮਸਨੂਈ ਲੜਾਈ ਹੈ, ਪੈਦਲ, ਘੋੜ ਸਵਾਰ ਤੇ ਸ਼ਸਤਰਧਾਰੀ ਸਿੰਘ ਦੋ ਪਾਸਿਆਂ ਤੋਂ ਇਕ ਖਾਸ ਹਮਲੇ ਦੀ ਥਾਂ ਉਤੇ ਹਮਲਾ ਕਰਦੇ ਹਨ। ਕਲਗੀਧਰ ਪਾਤਸ਼ਾਹ ਆਪ ਇਸ ਬਨਾਉਟੀ ਲੜਾਈ ਨੂੰ ਵੇਖਦੇ ਤੇ ਦੋਨਾਂ ਪਾਰਟੀਆਂ ਨੂੰ ਲੋੜੀਂਦੀ ਸਿੱਖਿਆ ਪ੍ਰਦਾਨ ਕਰਦੇ। ਜਿਹੜੀ ਪਾਰਟੀ ਜੇਤੂ ਹੁੰਦੀ, ਉਸ ਨੂੰ ਸਿਰੋਪਾਉ ਬਖਸ਼ਿਸ਼ ਕਰਦੇ। ਸਿੱਖ ਪੰਥ ਵਿਸ਼ਵ ਕੋਸ਼ (ਡਾ. ਰਤਨ ਸਿੰਘ ਜੱਗੀ) 'ਹੋਲੀ ਦੇ ਪ੍ਰੰਪਰਾਗਤ ਤਿਉਹਾਰ ਦੇ ਸਮਾਨਾਂਤਰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਹੋਲਾ ਮਹੱਲਾ ਖੇਡਣ ਦੀ ਰੀਤ ਚਲਾਈ ਕਿਉਂਕਿ ਦਸਮ ਗੁਰੂ ਨਵੇਂ ਸਿਰਜੇ ਖਾਲਸੇ ਨੂੰ ਯੁੱਧ ਵਿਦਿਆ ਵਿਚ ਪ੍ਰਬੀਨ ਬਣਾਉਣਾ ਚਾਹੁੰਦੇ ਸਨ। ਇਸ ਲਈ ਉਨ੍ਹਾਂ ਨੇ ਪ੍ਰੰਪਰਾ ਤੋਂ ਹਟ ਕੇ ਇਸ

**ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।*

ਤਿਉਹਾਰ ਦਾ ਸਬੰਧ ਯੁੱਧ ਪ੍ਰਕਿਰਿਆ ਨਾਲ ਜੋੜਿਆ।' ਇਸ ਤੋਂ ਸਪੱਸ਼ਟ ਹੈ ਕਿ ਗੁਰੂ ਸਾਹਿਬ ਨੇ ਹੋਲਾ-ਮਹੱਲਾ ਸਿੱਖਾਂ ਨੂੰ ਯੁੱਧ ਕਲਾ ਵਿਚ ਨਿਪੁੰਨ ਕਰਨ ਲਈ ਆਰੰਭ ਕੀਤਾ। ਸ਼ਸਤਰ ਦੇ ਮਹੱਤਵ ਨੂੰ ਉਜਾਗਰ ਕਰਨਾ ਇਸਦਾ ਮੰਤਵ ਹੈ ਕਿਉਂਕਿ ਸ਼ਸਤਰ ਵਿਦਿਆ ਤੋਂ ਅਨਜਾਣ ਸਿੱਖ, ਖਾਲਸਾ ਪੰਥ ਦੇ ਨਿਯਮਾਂ ਅਨੁਸਾਰ ਅਧੂਰਾ ਹੈ।

ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਸ਼ਹਾਦਤ ਤੋਂ ਬਾਅਦ ਸਿੱਖ ਸੰਗਤਾਂ ਵਿਚ ਨਵਾਂ ਉਤਸ਼ਾਹ, ਨਿਡਰਤਾ, ਨਿਰਭੈਤਾ ਭਰਨ ਲਈ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਉਚੇਚੇ ਕਾਰਜ ਕੀਤੇ। ਹੋਲਾ-ਮਹੱਲਾ ਇਸੇ ਦਾ ਹੀ ਇੱਕ ਹਿੱਸਾ ਹੈ। ਗੁਰੂ ਸਾਹਿਬ ਨੇ ਹੋਲਾ-ਮਹੱਲਾ ਦੁਆਰਾ ਸੰਦੇਸ਼ ਦਿੱਤਾ ਕਿ ਹਰ ਇਕ ਸਿੱਖ ਪੂਰਾ ਸਿਪਾਹੀ ਵੀ ਹੋਵੇ ਤੇ ਸ਼ਸਤਰ ਵਿਦਿਆ ਦਾ ਅਭਿਆਸ ਕਰੇ। ਹੋਲੇ ਮਹੱਲੇ ਦੇ ਮੰਤਵ, ਉਦੇਸ਼ ਬੜੇ ਉਸਾਰੂ ਹਨ।

ਗੁਰੂ ਸਾਹਿਬਾਨ ਨੇ ਮਨੁੱਖ ਦੇ ਜੀਵਨ ਨੂੰ ਹਰ ਪੱਖ ਤੋਂ ਸਿੱਖਿਆਦਾਇਕ, ਰਸ ਭਰਪੂਰ ਤੇ ਉਸਾਰੂ ਬਣਾਉਣ ਦਾ ਯਤਨ ਕੀਤਾ। ਸ੍ਰੀ ਗੁਰੂ ਅਰਜਨ ਦੇਵ ਜੀ ਨੇ ਹੋਲੀ ਦੇ ਅਸਲ ਅਰਥਾਂ ਨੂੰ ਪਹਿਲਾਂ ਹੀ ਸਪੱਸ਼ਟ ਕਰ ਦਿੱਤਾ ਸੀ ਅਤੇ ਪ੍ਰੇਰਨਾ ਕੀਤੀ ਕਿ ਅਸਲ ਖੇੜਾ ਅਧਿਆਤਮਕਤਾ ਨਾਲ ਜੁੜਿਆ ਹੋਇਆ ਹੈ, ਗੁਰਬਾਣੀ ਫੁਰਮਾਨ ਹੈ-

***ਗੁਰਿ ਸੇਵਉ ਕਰਿ ਨਮਸਕਾਰ॥ ਆਜੁ ਹਮਾਰੈ ਮੰਗਲਾਚਾਰ॥***
***ਆਜੁ ਹਮਾਰੈ ਮਹਾ ਅਨੰਦ॥ ਚਿੰਤ ਲਥੀ ਭੇਟੇ ਗੋਬਿੰਦ॥***
***ਆਜੁ ਹਮਾਰੈ ਗ੍ਰਿਹਿ ਬਸੰਤ॥***
***ਗੁਨ ਗਾਏ ਪ੍ਰਭ ਤੁਮ ਬੇਅੰਤ॥ਰਹਾਉ॥***
***ਆਜੁ ਹਮਾਰੈ ਬਨੇ ਫਾਗ॥ ਪ੍ਰਭ ਸੰਗੀ ਮਿਲਿ ਖੇਲਨ ਲਾਗ॥***
***ਹੋਲੀ ਕੀਨੀ ਸੰਤ ਸੇਵ॥ ਰੰਗੁ ਲਾਗਾ ਅਤਿ ਲਾਲ ਦੇਵ॥ (ਪੰਨਾ ੧੧੮੦)***

ਸ੍ਰੀ ਅਨੰਦਪੁਰ ਸਾਹਿਬ ਦੀ ਧਰਤੀ 'ਤੇ ਹੋਲਾ ਮਹੱਲਾ ਦੇ ਰੂਪ ਵਿਚ ਮਨਾਏ ਜਾਂਦੇ ਜੰਗਜੂ ਤਿਉਹਾਰ ਅਤੇ ਸਿੰਘਾਂ ਵੱਲੋਂ ਆਪਸ ਵਿਚ ਕੀਤੇ ਜਾਂਦੇ ਯੁੱਧ ਅਭਿਆਸ ਨੇ ਲੋਕਾਂ ਦੇ ਮਨੋਬਲ ਨੂੰ ਉੱਚਾ ਚੁੱਕਿਆ। ਅਸਲ ਵਿਚ ਹੋਲਾ-ਮਹੱਲਾ ਇੱਕ ਪ੍ਰੇਰਣਾ ਹੈ, ਧਰਮ ਖਾਤਰ ਮਰ ਮਿਟਣ ਦੀ, ਸੱਚ ਲਈ ਜੂਝਣ ਦੀ, ਲਤਾੜੇ ਹੋਏ ਲੋਕਾਂ ਲਈ ਸੰਘਰਸ਼ ਦੀ ਪ੍ਰੇਰਣਾ। ਦਸਮ ਪਾਤਸ਼ਾਹ ਜੀ ਚਾਹੁੰਦੇ ਸਨ ਕਿ ਜੰਗਜੂ ਕਰਤਬਾਂ ਦੁਆਰਾ ਬੀਰਤਾ ਦਾ ਅਹਿਸਾਸ ਖਾਲਸਈ ਜੀਵਨ ਦਾ ਸਦੀਵੀ ਅੰਗ ਬਣੇ। ਉਹ ਚਾਹੁੰਦੇ ਸਨ ਕਿ ਸਿੱਖ ਸੰਤ ਸਿਪਾਹੀ ਬਣੇ। ਸਿੱਖ ਦੇ ਜੀਵਨ ਵਿਚ ਅਧਿਆਤਮਕਤਾ ਤੇ ਬੀਰਤਾ ਬਰਾਬਰ ਨਿਭੇ। ਹੋਲਾ-ਮਹੱਲਾ ਦੀ ਮੂਲ ਭਾਵਨਾ ਇਹੀ ਹੈ।

ਦਸਮ ਪਿਤਾ ਵੱਲੋਂ ਬਖਸ਼ਿਆ ਇਹ ਪਵਿੱਤਰ ਤਿਉਹਾਰ ਕੌਮੀ ਸ਼ਕਤੀ ਨੂੰ ਉਭਾਰਨ ਦਾ ਅਹਿਮ ਸੋਮਾ ਹੈ। ਖਾਲਸਾ ਪੰਥ ਦੀ ਚੜ੍ਹਦੀ ਕਲਾ ਦੇ ਪ੍ਰਤੀਕ ਇਸ ਤਿਉਹਾਰ ਮੌਕੇ ਹਰ ਸਾਲ ਵੱਡੀ ਗਿਣਤੀ ਸੰਗਤਾਂ ਤਖਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ ਅਤੇ ਤਖਤ ਸ੍ਰੀ ਹਜ਼ੂਰ ਸਾਹਿਬ ਨੰਦੇੜ ਵਿਖੇ ਪੁੱਜ ਕੇ ਗੁਰੂ ਸਾਹਿਬ ਪ੍ਰਤੀ ਸ਼ਰਧਾ ਤੇ ਸਤਿਕਾਰ ਭੇਟ ਕਰਦੀਆਂ ਹਨ। ਇਸ ਸਮੇਂ ਦੀਵਾਨ ਸਜਾਏ ਜਾਂਦੇ ਹਨ। ਨਿਹੰਗ ਫੌਜਾਂ ਦੇ ਦਲ ਤੇ ਸੰਗਤਾਂ ਰਲ ਮਿਲ ਕੇ ਮਹੱਲਾ ਸਜਾਉਂਦੀਆਂ ਹਨ ਅਤੇ ਘੋੜ ਸਵਾਰ ਫੌਜਾਂ ਦੇ ਕਰਤੱਬ ਦੇਖਣਯੋਗ ਹੁੰਦੇ ਹਨ। ਮੇਰੀ ਇਸ ਖਾਲਸਈ ਤਿਉਹਾਰ ਮੌਕੇ ਸੰਗਤ ਨੂੰ ਅਪੀਲ ਹੈ ਕਿ ਗੁਰੂ ਸਾਹਿਬਾਨ ਵੱਲੋਂ ਬਖਸ਼ੀਆਂ ਰਵਾਇਤਾਂ ਦਾ ਪਾਲਣ ਕਰਕੇ ਕੌਮ ਦੀ ਚੜ੍ਹਦੀ ਕਲਾ ਲਈ ਕਾਰਜਸ਼ੀਲ ਹੋਈਏ। ਖਾਸਕਰ ਨੌਜੁਆਨੀ ਅਤੇ ਬੱਚਿਆਂ ਨੂੰ ਸਿੱਖ ਇਤਿਹਾਸ ਪ੍ਰਤੀ ਜਾਗਰੂਕ ਕਰਨਾ ਸਮੇਂ ਦੀ ਵੱਡੀ ਲੋੜ ਹੈ। ■

# ਸ਼ਸਤਰ ਅਤੇ ਸ਼ਾਸਤਰ ਵਿੱਦਿਆ ਦਾ ਕੇਂਦਰ : ਸ੍ਰੀ ਅਨੰਦਪੁਰ ਸਾਹਿਬ

*-ਪ੍ਰੋ. ਕਿਰਪਾਲ ਸਿੰਘ ਬਡੂੰਗਰ**

ਗੁਰਮਤਿ ਸਿਧਾਂਤ ਦੀ ਵਿਚਾਰਧਾਰਾ ਕਥਨੀ ਅਤੇ ਕਰਨੀ, ਆਤਮ ਅਤੇ ਪਰਮਾਤਮ ਦਾ ਅਦਭੁੱਤ ਸੁਮੇਲ ਹੈ। ਇਹ ਇਕ ਅਜਿਹਾ "ਧਰਮ, ਅਰਥ, ਕਾਮ, ਮੋਖ" ਦੇ ਮੁਕੰਮਲ ਇਨਕਲਾਬ ਦਾ ਮੁਕੰਮਲ ਜੀਵਨ-ਦਰਸ਼ਨ ਭਾਵ ਸੰਪੂਰਨ ਇਨਕਲਾਬ ਦਾ ਮੁਕੰਮਲ ਫਲਸਫਾ ਹੈ ਜੋ ਮਨੁੱਖ ਨੂੰ ਜੀਵਨ-ਜਾਚ ਦਾ ਹਿੱਸਾ ਬਣਕੇ ਸਦੀਵੀ ਸੋਚ ਦੀ ਪ੍ਰਾਪਤੀ ਦੇ ਮਾਰਗ ਉੱਤੇ ਤੋਰਦਾ ਹੈ। ਇਸ ਧਰਤੀ ਨੇ "ਬਾਂਹਿ ਜਿਨ੍ਹਾਂ ਦੀ ਪਕੜੀਏ ਸਿਰ ਦੀਜੈ ਬਾਂਹਿ ਨਾ ਛੋੜੀਏ' ਅਤੇ "ਮਰਣੁ ਮੁਣਸਾ ਸੂਰਿਆ ਹਕੁ ਹੈ ਜੋ ਹੋਇ ਮਰਨਿ ਪਰਵਾਣੋ॥" (ਪੰਨਾ ੫੭੯) ਨੂੰ ਜਿਊ ਕੇ ਵਿਖਾਇਆ। ਸੰਨ੍ਹ ੧੬੭੫ ਈ. ਵਿਚ ਕਸ਼ਮੀਰ ਤੋਂ ਪੰਡਿਤ ਕਿਰਪਾ ਰਾਮ ਬ੍ਰਾਹਮਣਾ ਨੂੰ ਆਪਣੇ ਨਾਲ ਲੈ ਕੇ ਗੁਰੂ ਸਾਹਿਬ ਦੇ ਦਰਬਾਰ ਵਿਚ ਹਿੰਦੂ ਧਰਮ ਦੀ ਰਖਿਆ ਦੀ ਅਰਜ ਲੈ ਕੇ ਇਸੇ ਸ੍ਰੀ ਅਨੰਦਪੁਰ ਸਾਹਿਬ ਦੀ ਧਰਤ ਉੱਤੇ ਪਹੁੰਚੇ ਸਨ। ਗੁਰੂ ਤੇਗ਼ ਬਹਾਦਰ ਸਾਹਿਬ ਜੀ ਨੇ "ਜੋ ਸਰਣਿ ਆਵੈ ਤਿਸੁ ਕੰਠਿ ਲਾਵੈ ਇਹੁ ਬਿਰਦੁ ਸੁਆਮੀ ਸੰਦਾ॥" (ਪੰਨਾ ੫੪੪) ਅਨੁਸਾਰ ਦਰਬਾਰ ਵਿਚ "ਤਿਲਕ ਜਨੇਊ ਕੀ ਰਾਖੀ" ਲਈ ਆਪਾ ਕੁਰਬਾਨ ਕਰਨ ਦਾ ਨਿਰਣਾ ਤਾਂ ਸ੍ਵੈ ਨਾਲ ਲੈ ਹੀ ਲਿਆ ਗਿਆ ਸੀ ਪਰ ਖੇਡਣ ਮਲਣ ਦੀ ਉਮਰ ਵਿਚ ਪਿਤਾ ਨੂੰ ਓਸ ਰਾਹ ਤੋਰ ਰਿਹਾ ਬਾਲ ਗੁਰੂ ਗੋਬਿੰਦ ਰਾਏ ਇਸ ਧਰਤੀ ਨੇ ਆਪਣੀ ਅੱਖੀਂ ਡਿੱਠਾ ਸੀ। "ਭੈ ਕਾਹੂ ਕੋ ਦੇਤ ਨਹਿ, ਨਹਿ ਭੈ ਮਾਨਤ ਆਨ" ਦੇ ਰਚੈਤਾ ਨੌਵੇਂ ਪਾਤਸ਼ਾਹ ਆਪਣੇ ਕਹੈ ਸ਼ਬਦਾਂ ਨੂੰ ਸੱਚ ਵਿਚ ਸਾਕਾਰ ਕਰ ਰਹੇ ਸਨ, ਦਸਮੇਸ਼ ਪਿਤਾ ਇਸ ਮਹਾਨ ਸ਼ਹਾਦਤ ਦੀ ਸ਼ਾਹਦੀ ਇਉਂ ਭਰਦੇ ਹਨ, "ਤਿਲਕ ਜੰਞੂ ਰਾਖਾ ਪ੍ਰਭ ਤਾ ਕਾ॥ ਕੀਨੋ ਬਡੋ ਕਲੂ ਮਹਿ ਸਾਕਾ॥" (ਬਚਿਤ੍ਰ ਨਾਟਕ)

ਇਸ ਧਰਤ ਦੀ ਤਵਾਰੀਖ਼ ਗਵਾਹ ਹੈ ਕਿ ਗੁਰਬਾਣੀ ਅਤੇ ਕੁਰਬਾਨੀ, ਮੀਰੀ ਅਤੇ ਪੀਰੀ, ਸੰਤ ਅਤੇ ਸਿਪਾਹੀ, ਕਲਮ ਅਤੇ ਹਥਿਆਰ, ਜੁਝਾਰੂ ਯੋਧੇ ਅਤੇ ਜੀਵੜੇ ਕਵੀ ਇਕੋ ਵੇਲੇ ਗੁਰੂ ਦਰਬਾਰ ਦਾ ਸ਼ਿੰਗਾਰ ਬਣੇ ਹਨ। ਇਕ ਪਾਸੇ ਸਾਹਿਬੇ-ਕਮਾਲ ਗੁਰੂ ਗੋਬਿੰਦ ਸਿੰਘ ਦੁਸ਼ਮਣਾਂ ਨੂੰ ਭਾਜੜਾਂ ਪਾ ਕੇ ਫ਼ਤਹਿ ਦਾ ਨਗਾਰਾ ਵਜਾ ਰਹੇ ਹੁੰਦਿਆਂ ਅਤੇ ਦੂਜੇ ਪਾਸੇ ਸਰਸਾ ਕੰਢੇ ਬੈਠ ਸ਼ਾਮ ਢਲਦਿਆਂ ਸਿੰਘਾਂ ਦੇ ਨਾਲ ਰਹਿਰਾਸ ਵਿਚ ਲੀਨ ਹੁੰਦਿਆਂ ਸ੍ਰੀ ਅਨੰਦਪੁਰ ਸਾਹਿਬ ਦੀ ਧਰਤ ਨੇ ਮਨੁੱਖ ਨੂੰ ਪਰਮ-ਮਨੁੱਖ ਵਿਚ ਰੂਪਾਂਤਰ ਹੁੰਦਿਆਂ ਅੱਖੀਂ ਵੇਖਿਆ। ਜਦੋਂ ੧੬੯੯ ਈ. ਦੀ ਵਿਸਾਖੀ ਨੂੰ ਵਿਸ਼ਾਲ ਇਕੱਠ ਨੂੰ ਸੰਬੋਧਿਤ ਹੁੰਦਿਆ ਗੁਰੂ ਗੋਬਿੰਦ ਸਿੰਘ ਸਾਹਿਬ ਨੇ ਪੰਜ ਸੀਸ ਮੰਗੇ ਤਾਂ ਸੀਸ ਭੇਟ ਕਰਨ ਵਾਲੇ "ਸੀਸੁ ਵਢੇ ਕਰਿ ਬੈਸਣੁ ਦੀਜੈ ਵਿਣੁ ਸਿਰ ਸੇਵ ਕਰੀਜੈ॥" (ਪੰਨਾ ੫੫੮) ਅਨੁਸਾਰ ਪੰਜਾਂ ਪਿਆਰਿਆਂ ਦੇ ਨਾਲ ਹੀ ਖ਼ਾਲਸਾ ਪੰਥ ਦੀ ਸਾਜਨਾ ਦੀ ਕ੍ਰਾਂਤੀਕਾਰੀ ਨੀਂਹ ਰੱਖੀ ਗਈ। ਧਰਮ, ਜਾਤ, ਪਾਤ, ਪ੍ਰਾਂਤ ਹਰ ਵਖਰੇਵਾਂ ਰੱਦ ਕਰਦਿਆਂ ਸਿਰਫ਼ ਤੇ ਸਿਰਫ਼ "ਜਾਣਹੁ ਜੋਤਿ ਨ ਪੂਛਹੁ ਜਾਤੀ ਆਗੈ ਜਾਤਿ ਨ ਹੇ॥" (ਪੰਨਾ ੩੪੯) ਦੇ ਸੱਚ ਨੂੰ ਸਮਰਪਿਤ ਅਜਿਹੀ ਨਿਰੋਲ ਖਾਲਸ "ਵਾਹਿਗੁਰੂ ਜੀ ਕਾ ਖਾਲਸਾ॥ ਵਾਹਿਗੁਰੂ ਜੀ ਕੀ ਫਤਹਿ॥"

**ਸਾਬਕਾ ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।*

ਅਜਿਤ ਕੌਮ ਦੀ ਬੁਨਿਆਦ ਰੱਖੀ ਗਈ ਜਿਹੜੀ ਸਮੇਂ ਦੀ ਜ਼ਾਬਰ ਅਤੇ ਜਾਲਮ ਹਕੂਮਤ ਦੇ ਵਿਰੋਧ ਵਿਚ ਸਦੀਵੀ ਲੋਕ-ਮੁਹਾਜ਼ ਦਾ ਅੰਗ ਬਣ ਗਈ। ਇਸ ਤਰ੍ਹਾਂ ਸ੍ਰੀ ਅਨੰਦਪੁਰ ਸਾਹਿਬ ਦੀ ਧਰਤੀ ਨੇ ਦਸਮੇਸ਼ ਜੀ ਨੂੰ ਸਰਬਲੋਹ ਦਾ ਖੰਡਾ ਘੁਮਾਉਂਦਿਆਂ ਅਤੇ ਪਵਿੱਤਰ ਮੁਖ ਤੋਂ ਅੰਮ੍ਰਿਤਮਈ ਬਾਣੀ ਉਚਾਰਦਿਆਂ ਅਤੇ ਮਾਤਾ ਜੀਤੋ ਜੀ ਨੂੰ ਉਸ ਵਿਚ ਪਤਾਸੇ ਪਾਉਂਦਿਆਂ ਅਲੌਕਿਕ ਅਤੇ ਨਿਰਾਲਾ ਕੌਤਕ ਤੱਕਿਆ। ਖਾਲਸਾ ਪੰਥ ਦੀ ਸਿਰਜਨਾ ਅਤੇ ਸਾਜਨਾ ਦੇ ਇਸ ਅਦੁੱਤੀ ਕਾਰਜ ਵਿਚ ਸ੍ਰੀ ਅਨੰਦਪੁਰ ਸਾਹਿਬ ਦੀ ਧਰਤੀ ਨੇ ਸਾਖਸ਼ਾਤ ਰੂਪ ਵਿਚ ਸ਼ਸਤਰ ਅਤੇ ਸ਼ਾਸਤਰ ਦੇ ਅਦਭੁਤ ਸੁਮੇਲ ਨੂੰ ਵੇਖਿਆ। ਚਿੜੀਆਂ ਤੋਂ ਬਾਜ ਦਾ ਮੁਕਾਬਲਾ ਕਰਵਾਉਣ ਵਾਲੇ ਸਮਰੱਥਾਵਾਨ ਅਤੇ ਸਰਬੰਸਦਾਨੀ ਗੁਰੂ ਸਾਹਿਬ ਦੇ ਇਨ੍ਹਾਂ ਬੋਲਾਂ ਨੂੰ ਸੱਚ ਹੁੰਦਿਆ ਵੇਖਿਆ:

*ਸਵਾ ਲਾਖ ਸੇ ਏਕ ਲੜਾਊਂ।*
*ਤਬੈ ਗੋਬਿੰਦ ਸਿੰਘ ਨਾਮ ਕਹਾਊਂ।*

ਇਸ ਧਰਤ ਨੇ ਹਰ ਰੰਗ ਤੱਕਿਆ। ਗੁਰੂ ਕੇ ਮਹਿਲਾਂ ਵਿਚ ਖੁਸ਼ੀਆਂ ਦੇ ਕਾਰਜ ਹੁੰਦੇ ਵੀ ਡਿੱਠੇ ਅਤੇ ਭਾਈ ਜੈਤਾ ਦੁਆਰਾ ਚਾਂਦਨੀ ਚੌਂਕ ਤੋਂ ਗੁਰੂ ਤੇਗ਼ ਬਹਾਦਰ ਜੀ ਦਾ ਸੀਸ ਸਮੇਂ ਦੀ ਹਕੂਮਤ ਦੀ ਨਜ਼ਰ ਤੋਂ ਬਚਾ ਕੇ ਮਾਤਾ ਗੁਜਰੀ ਜੀ ਦੀ ਹਾਜਰੀ ਵਿਚ (ਗੁਰੂ) ਗੋਬਿੰਦ ਰਾਏ ਦੀ ਨਜ਼ਰ ਕਰਦਿਆਂ ਵੀ ਵੇਖਿਆ ਅਤੇ "ਰੰਘਰੇਟਾ ਗੁਰੂ ਕਾ ਬੇਟਾ" ਦਾ ਉੱਤਮ ਸਨਮਾਨ ਪਾਉਂਦਿਆਂ ਵੀ ਵੇਖਿਆ। ਸਹਿਜ ਅਤੇ ਠਰ੍ਹਮੇ ਦੇ ਨਾਲ ਗੌਰਵ, ਅਣਖ ਅਤੇ ਉਦਾਸੀ ਨੂੰ ਸਦੀਵੀ ਸੰਘਰਸ਼ ਦੇ ਰਾਹ ਤੋਰਨ ਲਈ ਸ਼ਸਤਰ, ਸ਼ਾਸਤਰ ਅਤੇ ਇਨ੍ਹਾਂ ਦੀ ਸਿੱਖਿਆ ਹੀ ਇਕੋ ਇਕ ਰਾਹ ਹੈ- ਉਸ ਉਮਰ ਵਿਚ ਵੀ ਜਜ਼ਬਾਤ ਨੂੰ ਜ਼ਾਬਤੇ ਵਿਚ ਰੱਖਣ ਦਾ ਅਨੁਸ਼ਾਸਿਤ ਰਾਹ ਗੁਰੂ ਸਾਹਿਬ ਸਿਖਾ ਰਹੇ ਸਨ।

ਇਕ ਕਰਾਮਾਤ ਚਾਂਦਨੀ ਚੌਂਕ ਵਿਚ ਹਿੰਦੁਸਤਾਨੀਆਂ ਦੀਆਂ ਗਰਦਨਾਂ ਉੱਤੇ ਨਿਤ ਚਲਦੀ ਜਬਰ ਜ਼ੁਲਮ ਦੀ ਤਲਵਾਰ, ਕਿਸੇ ਦੇ ਧਰਮ ਦੀ ਰੱਖਿਆ ਲਈ ਆਪਣੀ ਗਰਦਨ ਉੱਤੇ ਝੱਲਕੇ ਸਦਾ ਸਦਾ ਲਈ ਹਿੰਦੂਸਤਾਨੀਆਂ ਦੀ ਗਰਦਨ ਬਚਾ ਲਈ। ਇਹ ਕਰਾਮਾਤ ਜੁਲਮ ਅਤੇ ਜਾਲਮ ਅੱਗੇ ਆਪ ਡਟੇ ਗੁਰੂ ਤੇਗ਼ ਬਹਾਦਰ ਸਾਹਿਬ ਵਿਖਾ ਰਹੇ ਸਨ ਅਤੇ ਦੂਸਰੀ ਕਰਾਮਾਤ ਅਨੰਦਪੁਰ ਸਾਹਿਬ ਦੀ ਧਰਤੀ ਉੱਤੇ ਗੁਰੂ ਗੋਬਿੰਦ ਸਿੰਘ ਦੀ ਤਲਵਾਰ ਅਤੇ ਤਰਕ ਨੇ ਆਤਮਕ ਤੌਰ ਉੱਤੇ ਡਰਿਆਂ ਅਤੇ ਮਰਿਆਂ ਹੋਇਆਂ ਵਿਚ ਅੰਮ੍ਰਿਤ ਦੀ ਦਾਤਿ ਬਖਸ਼ਕੇ ਇਕ ਨਵੇਂ ਅਤੇ ਅਲੌਕਿਕ ਰੂਹ ਫੂਕ ਕੇ ਵਿਖਾ ਦਿੱਤੀ। ਜ਼ੁਲਮ ਨਾਲ ਟੱਕਰ ਲੈਣ ਲਈ ਤਕੜੀ ਫੌਜ ਦੀ ਲੋੜ ਨੂੰ ਭਾਂਪਦਿਆਂ ਗੁਰੂ ਗੋਬਿੰਦ ਸਿੰਘ ਜੀ ਨੇ ਚੰਗੇ ਘੋੜੇ, ਚੰਗੇ ਸ਼ਸਤਰ ਅਤੇ ਚੰਗੀਆਂ ਪੁਸਤਕਾਂ ਦੀ ਭੇਟ ਲੈ ਕੇ ਆਉਣ ਲਈ ਹੁਕਮ ਕੀਤਾ। ਸਮੇਂ ਦੀ ਹਕੂਮਤ ਨੂੰ ਵੰਗਾਰਦਾ "ਰਣਜੀਤ ਨਗਾਰਾ" ਝੂਲਦੇ "ਨਿਸ਼ਾਨ ਸਾਹਿਬ" ਸ੍ਰੀ ਅਨੰਦਪੁਰ ਸਾਹਿਬ ਦੀ ਧਰਤ ਉੱਤੇ ਪੰਜ ਕਿਲ੍ਹਿਆਂ ਦੀ ਸਥਾਪਨਾ, "ਕਿਲ੍ਹਾ ਲੋਹਗੜ੍ਹ ਸਾਹਿਬ, ਹੋਲਗੜ੍ਹ ਸਾਹਿਬ, ਅਨੰਦਗੜ੍ਹ ਸਾਹਿਬ, ਫ਼ਤਹਿਗੜ੍ਹ ਸਾਹਿਬ, ਤਾਰਾਗੜ੍ਹ ਸਾਹਿਬ" ਸ੍ਰੀ ਅਨੰਦਪੁਰ ਸਾਹਿਬ ਦੀ ਪਾਵਨ ਪਵਿੱਤਰ ਧਰਤ ਦਾ ਸਿੰਗਾਰ ਬਣੇ। ਦਰਅਸਲ ਇਹ ਸਭ ਕੁਝ ਇਸ ਸੰਘਰਸ਼ ਦੇ ਰਾਹ ਤੁਰਦੀ ਖੁਦਮੁਖ਼ਤਿਆਰ ਕੌਮ ਦੀ ਇਕ ਜਿਉਂਦੀ ਜਾਗਦੀ ਮਿਸਾਲ ਹੈ।

ਗਊ ਦੀ ਸਹੁੰ ਚੁੱਕ ਕੇ ਕੌਲ ਤੋੜਦੇ ਪਹਾੜੀ ਰਾਜਿਆਂ ਅਤੇ ਕੁਰਾਨ ਦੀ ਕਸਮ ਤੋਂ ਮੁਕਰਦੇ ਮੁਗਲਾਂ ਨੂੰ ਇਤਿਹਾਸ ਨੇ ਵਾਪਰਦਾ ਵੇਖਿਆ। ਜਿਥੇ ਇਕ ਪਾਸੇ ਭਾਈ ਮਨੀ ਸਿੰਘ ਜੀ ਕਥਾਕਾਰ ਇਸ ਧਰਤੀ ਉੱਤੇ ਗੁਰਬਾਣੀ ਦੀ ਵਿਆਖਿਆ ਨਾਲ ਲੋਕਾਂ ਨੂੰ ਚਿੰਤਨ ਨਾਲ ਜੋੜ ਰਹੇ ਸਨ, ਉਥੇ ਉਸੇ ਸਮੇਂ ਦੂਸਰੇ ਪਾਸੇ ਸ਼ਸਤਰ ਵਿਦਿਆ ਦੇ ਗਿਆਤਾ ਭਾਈ ਜੀਵਨ ਸਿੰਘ, ਭਾਈ ਉਦੈ ਸਿੰਘ ਅਤੇ ਭਾਈ ਬਚਿੱਤਰ ਸਿੰਘ ਦੀ ਅਗਵਾਈ ਵਿਚ ਜੰਗਜੂ ਵਿਦਿਆ ਦਿੱਤੀ ਜਾ ਰਹੀ ਸੀ। ਅਨੰਦਪੁਰ ਸਾਹਿਬ ਹੁਣ ਮੁਕੰਮਲ

ਰੂਪ ਵਿਚ ਸ਼ਸਤਰ ਅਤੇ ਸ਼ਾਸਤਰ ਵਿਦਿਆ ਦਾ ਅਲੌਕਿਕ ਕੇਂਦਰ ਬਣਦਿਆਂ ਸੰਸਾਰ ਨੇ ਤੱਕਿਆ। ਲੋਕਾਂ ਨੂੰ ਹੋਲੀ ਮਨਾਉਂਦਿਆਂ ਖਰਮਸਤੀਆਂ ਦੇ ਪੱਧਰ ਤੋਂ ਡਿਗਦਿਆਂ ਤੱਕਿਆਂ ਤਾਂ ਸਾਹਿਬੇ-ਕਮਾਲ ਨੇ ਆਪਣੇ ਸਿੱਖਾਂ ਨੂੰ ੧੭੦੦ ਈ: ਵਿਚ 'ਹੋਲਾ ਮਹੱਲਾ' ਬਖਸ਼ ਦਿੱਤਾ। ਖੁਸ਼ੀਆਂ ਅਤੇ ਖੇੜਿਆਂ ਦੇ ਇਸ ਮੌਸਮੀ ਤਿਓਹਾਰ ਦੀ ਨੁਹਾਰ ਬਦਲ ਕੇ ਰੱਖ ਦਿੱਤੀ। 'ਪ੍ਰਗਟਿਓ ਖਾਲਸਾ ਪ੍ਰਮਾਤਮ ਕੀ ਮੌਜ' ਵਿਚੋ ਉਪਜੇ ਖ਼ਾਲਸਾ ਨੂੰ ਦੋ ਧਿਰਾਂ ਵਿਚ ਵੰਡ ਕੇ ਨਕਲੀ ਯੁੱਧ, ਤੀਰ ਅੰਦਾਜ਼ੀ, ਨੇਜ਼ਾਬਾਜੀ, ਗਤਕਾਬਾਜ਼ੀ, ਘੋੜ ਸਵਾਰੀ ਅਤੇ ਹਰ ਉਹ ਖੇਡ ਖੇਡੀ ਜਾਂਦੀ, ਅਭਿਆਸ ਹੁੰਦਾ ਜਿਹਦੀ ਆਉਣ ਵਾਲੇ ਸਮੇਂ ਵਿਚ ਜ਼ਰੂਰਤ ਸੀ ਅਤੇ ਸ਼ਾਮ ਢਲਦਿਆਂ ਢਲਦਿਆਂ ਜਿੱਤ ਦੇ ਜਸ਼ਨ ਅਤੇ ਗੁਲਾਬਾਂ ਦੀ ਸੁਗੰਧ ਨਾਲ 'ਬੋਲੇ ਸੋ ਨਿਹਾਲ, ਸਤਿ ਸ੍ਰੀ ਅਕਾਲ' ਦੇ ਜੈਕਾਰਿਆਂ ਦੀ ਗੂੰਜ ਨਾਲ ਹੋਲਾ ਮਹੱਲਾ ਦਾ ਸਮਾਪਨ ਹੁੰਦਾ। ਇਹ ਪਰੰਪਰਾ ਅੱਜ ਵੀ ਇਸੇ ਰੂਪ ਵਿਚ ਬਾਦਸਤੂਰ ਜਾਰੀ ਹੈ। ਦਰਅਸਲ ਦੂਰ ਦ੍ਰਿਸ਼ਟੀਵਾਨ ਗੁਰੂ ਗੋਬਿੰਦ ਸਿੰਘ ਜੀ ਆਪਣੇ ਖ਼ਾਲਸਾ ਨੂੰ ਆਤਮਕ, ਸਰੀਰਕ ਅਤੇ ਮਾਨਸਿਕ ਤਿੰਨਾਂ ਹੀ ਪੱਖਾਂ ਤੋਂ ਉੱਚਾ ਸੁੱਚਾ, ਸਾਲਮਸਬੂਤਾ ਅਤੇ ਮਜ਼ਬੂਤ ਵੇਖਣਾ ਲੋਚਦੇ ਸਨ ਅਤੇ ਅਨੰਦਪੁਰ ਸਾਹਿਬ ਦੀ ਧਰਤ ਉੱਤੇ ਮੈਦਾਨ ਵਿਚ ਨਿਤਰਦਾ ਖ਼ਾਲਸਾ ਇਸੇ ਗੱਲ ਦੀ ਸ਼ਾਹਦੀ ਭਰਦਾ ਹੈ।

ਅਨੰਦਪੁਰ ਸਾਹਿਬ ਦੀ ਧਰਤ ਉੱਤੇ ਪੰਜ ਪਿਆਰਿਆਂ ਦੀ ਚੋਣ ਅਤੇ ਪੰਥ ਖ਼ਾਲਸਾ ਦੀ ਸਾਜਨਾ ਕਰਦਿਆਂ ਗੁਰੂ ਸਾਹਿਬ ਨੇ 'ਆਪੇ ਗੁਰ ਚੇਲਾ ਹੈ ਆਪੇ' ਦੀ ਨਿਵੇਕਲੀ ਖਾਲਸਾਈ ਸੋਚ ਨੂੰ ਅਮਲੀ ਰੂਪ ਦਿੰਦਿਆ ਖਾਲਸਾ ਨੂੰ ਆਪਣਾ ਰੂਪ ਆਖਦਿਆਂ ਕਿਹਾ:

*ਖਾਲਸਾ ਮੇਰੋ ਰੂਪ ਹੈ ਖਾਸ। ਖਾਲਸੇ ਮੈ ਹੌਂ ਕਰੋਂ ਨਿਵਾਸ।*
*ਖਾਲਸਾ ਮੇਰੋ ਮੁਖ ਹੈ ਅੰਗਾ। ਖਾਲਸੇ ਕੈ ਹੌਂ ਸਦ ਹੀ ਸੰਗਾ।*

ਖ਼ਾਲਸੇ ਦੇ ਸੁਭਾਓ ਵਿਚ ਗਰੀਬ ਦੀ ਰੱਖਿਆ, ਇਨਸਾਫ਼ ਲਈ ਲੜਾਈ, ਜ਼ੁਲਮ ਅਤੇ ਜਾਲਮ ਦੀ ਖਿਲਾਫ਼ਤ ਅਤੇ ਸੱਚ ਉੱਤੇ ਪਹਿਰਾ ਅਤੇ ਪਰਉਪਕਾਰ "ਸੰਤਾ ਮਾਨਉ ਦੂਤਾ ਡਾਨਉ ਇਹ ਕੁਟਵਾਰੀ ਮੇਰੀ॥" (ਪੰਨਾ ੯੬੯) ਜਿਹੇ ਗੁਣ ਸ਼ਾਮਿਲ ਕਰਦਿਆਂ ਗੁਰੂ ਸਾਹਿਬ ਨੇ ਆਪਣੇ ਪਿਆਰੇ ਖ਼ਾਲਸਾ ਨੂੰ ਵਿਲੱਖਣ ਪਹਿਚਾਣ ਬਖਸ਼ਦਿਆਂ ਕਿਹਾ:

*ਜਬ ਲਗ ਖਾਲਸਾ ਰਹੇ ਨਿਆਰਾ,*
*ਤਬ ਲਗ ਤੇਜ ਦੀਓ ਮੈ ਸਾਰਾ।*
*ਜਬ ਇਹ ਗਹੈ ਬਿਪਰਨ ਕੀ ਰੀਤ,*
*ਮੈ ਨਾ ਕਰੋ ਇਨ ਕੀ ਪਰਤੀਤ।*

ਇਹ ਤਾਂ "ਇਤੁ ਮਾਰਗਿ ਪੈਰੁ ਧਰੀਜੈ॥ ਸਿਰੁ ਦੀਜੈ ਕਾਣਿ ਨ ਕੀਜੈ॥" (ਪੰਨਾ ੧੪੧੨) ਤਥਾ "ਆਗਾਹਾ ਕੂ ਤ੍ਰਾਘਿ ਪਿਛਾ ਫੇਰਿ ਨ ਮੁਹਡੜਾ॥ ਨਾਨਕ ਸਿਝਿ ਇਵੇਹਾ ਵਾਰ ਬਹੁੜਿ ਨ ਹੋਵੀ ਜਨਮੜਾ॥" (ਪੰਨਾ ੧੦੯੬) ਦਾ ਖੰਨਿਓ ਤਿਖੀ ਅਤੇ ਵਾਲੋਂ ਨਿੱਕੀ ਵਾਲਾ ਬਿਖਮ ਪੈਂਡਾ ਸੀ ਜੋ ਗੁਰੂ ਕੇ ਸਿੱਖਾਂ ਨੇ ਖੁਸ਼ੀ-ਖੁਸ਼ੀ ਕਬੂਲ ਕੀਤਾ ਅਤੇ "ਗੁਰਿ ਕਹਿਆ ਸਾ ਕਾਰ ਕਮਾਵਹੁ॥ ਗੁਰ ਕੀ ਕਰਣੀ ਕਾਹੇ ਧਾਵਹੁ॥" (ਪੰਨਾ ੯੩੩) ਦੇ ਮਹਾਨ ਸਿਧਾਂਤ ਨੂੰ ਆਪਣੇ ਜੀਵਨ ਕਾਲ ਵਿਚ ਅਮਲੀ ਰੂਪ ਵਿਚ ਜਿਉਂਦਿਆਂ ਅਦੁੱਤੀ ਇਤਿਹਾਸ ਰਚਿਆ।

ਸੱਚ ਤਾਂ ਇਹ ਹੈ ਕਿ ਅਨੰਦਪੁਰ ਸਾਹਿਬ ਖਾਲਸੇ ਦੀ ਜਨਮ ਭੂਮੀ ਵੀ ਸੀ, ਕਥਾ ਅਤੇ ਕੀਰਤਨ ਦੇ ਅਤੁਟ ਪਰਵਾਹ ਦਾ ਅਦੁੱਤੀ ਕੇਂਦਰ ਅਤੇ ਜੰਗਜੂ ਸਿੱਖ ਫੌਜ ਦੀ ਵੱਡੀ ਛਾਉਣੀ ਵੀ ਪਰ ਇਸੇ ਧਰਤੀ ਉੱਤੇ ਫੌਜੀ ਮਸ਼ਕਾਂ ਦੇ ਨਾਲ ਨਾਲ ੫੨ ਕਵੀ ਫਨਕਾਰ ਅਤੇ ਆਲਿਮ ਫ਼ਾਜਿਲ ਹਸਤੀਆਂ ਵੀ ਕਾਰਜਸ਼ੀਲ ਸਨ। ਇਥੇ ਭਾਈ ਨੰਦ ਲਾਲ ਦਾ 'ਗੰਜਨਾਮਾ' ਫ਼ਿਜ਼ਾ ਵਿਚ ਕਾਵਿਕਤਾ ਦਾ ਰਸ ਘੋਲ ਰਿਹਾ ਸੀ ਅਤੇ

ਦੂਜੇ ਪਾਸੇ ਭਾਈ ਬਚਿੱਤਰ ਸਿੰਘ ਦੀ "ਨਾਗਣੀ ਅਤੇ ਅਜ਼ਬ ਹੌਸਲਾ" ਰਾਜਾ ਅਜਮੇਰ ਚੰਦ ਦੇ ਸ਼ਰਾਬੀ ਹਾਥੀ ਦਾ ਮੂੰਹ ਮੋੜ ਕੇ ਦੁਸ਼ਮਨ ਦੇ ਲੋਹਗੜ੍ਹ ਨੂੰ ਫ਼ਤਹਿ ਕਰਨ ਦੇ ਮਨਸੂਬੇ ਨੂੰ ਢਹਿਢੇਰੀ ਕਰ ਰਿਹਾ ਸੀ। ਇਨ੍ਹਾਂ ਹੀ ਜੰਗਾਂ ਵਿਚ ਭਾਈ ਘਨ੍ਹਈਆ ਗੁਰਬਾਣੀ "ਨਾ ਕੋ ਬੈਰੀ ਨਾਹਿ ਬਿਗਾਨਾ ਸਗਲ ਸੰਗ ਹਮ ਕੋ ਬਣ ਆਈ" ਤਥਾ "ਜੋ ਦੀਸੈ ਸੋ ਤੇਰਾ ਰੂਪੁ॥" (ਪੰਨਾ ੭੨੪) ਅਤੇ " ਨਾ ਹਮ ਹਿੰਦੂ ਨ ਮੁਸਲਮਾਨ॥ ਅਲਹ ਰਾਮ ਕੇ ਪਿੰਡੁ ਪਰਾਨ॥" (ਪੰਨਾ ੧੧੩੬) ਦੇ ਸੱਚ ਨੂੰ ਜਿਉਂਦਿਆ ਬਿਨਾਂ ਕਿਸੇ ਭਿੰਨ-ਭੇਦ ਦੇ ਜਖ਼ਮੀਆਂ ਨੂੰ ਪਾਣੀ ਪਿਲਾਉਂਦਾ, ਮਲ੍ਹਮਪੱਟੀ ਕਰਦਾ ਗੁਰੂ ਦੇ ਸੱਚੇ ਸਿੱਖ ਦਾ ਖਿਤਾਬ ਹਾਸਲ ਕਰਦਾ ਹੈ। ਦਰਅਸਲ ਗੁਰੂ ਸਾਹਿਬ ਖ਼ੁੱਦ ਇਕ ਮਹਾਨ ਉੱਚੀ-ਸੁੱਚੀ ਵਿਲੱਖਣ ਸਖਸ਼ੀਅਤ ਵਾਲੇ ਬੀਰ ਸੈਨਾਪਤੀ, ਵਿਦਵਾਨ ਕਵੀ, ਸੰਗੀਤ ਰਸੀਏ ਕਥਨੀ ਅਤੇ ਕਰਨੀ ਦੇ ਸੂਰੇ, ਕੁਰਬਾਨੀ ਅਤੇ ਤਿਆਗ ਦੇ ਅਦੱਭੁਤ ਸੰਗਮ ਸਨ। ਉਨ੍ਹਾਂ ਨੇ ਆਪਣੇ "ਖਾਲਸਾ ਪੰਥ" ਨੂੰ ਵੀ ਉਨਾਂ ਹੀ ਗੁਣਾਂ ਨਾਲ ਸਰਸਾਰ ਕਰਦਿਆਂ ਸ੍ਰੀ ਅਨੰਦਪੁਰ ਸਾਹਿਬ ਦੀ ਧਰਤੀ ਨੇ ਵੇਖਿਆ।

ਅਨੰਦਪੁਰ ਸਾਹਿਬ ਦੀ ਇਸ ਧਰਤੀ ਨੇ ਖ਼ਾਲਸੇ ਦਾ ਚੜ੍ਹਦੀ ਕਲਾ ਵਾਲਾ ਜਾਹੋ ਜਲਾਲ ਤੱਕਿਆ ਹੈ। ਨਿੱਕੇ-ਨਿੱਕੇ ਸਾਹਿਬਜ਼ਾਦਿਆਂ ਦਾ ਸ਼ਸਤਰ ਤੇ ਸ਼ਾਸਤਰ ਵਿਦਿਆ ਨਾਲ ਲੈਸ ਹੋ ਕੇ ਜੁਆਨੀ ਵੱਲ ਕਦਮ ਧਰਦਿਆਂ ਵੀ ਤੱਕਿਆ ਅਤੇ ਨੈਤਿਕਤਾ ਤੋਂ ਸੱਖਣੇ ਲੋਕਾਂ ਦਾ ਧਰੋਹ ਕਮਾਉਂਦਾ ਕਿਰਦਾਰ ਵੀ ਸਾਡੇ ਇਤਿਹਾਸ ਦੇ ਕਾਲੇ ਪੰਨਿਆਂ ਵਿਚ ਸ਼ੁਮਾਰ ਹੁੰਦਾ ਹੈ। ਅਨੰਦਪੁਰ ਸਾਹਿਬ ਦੀ ਧਰਤੀ ਤੋਂ ਤੁਰਿਆ ਗੁਰੂ ਪਰਿਵਾਰ ਸਰਸਾ ਨਦੀ ਦੇ ਕੰਢੇ ਖੇਰੂੰ-ਖੇਰੂੰ ਹੁੰਦਾ ਸਮੇਂ ਦੇ ਸਫਿਆ ਤੇ ਸਦੀਵ ਕਾਲ ਲਈ ਉਕਰਿਆ ਗਿਆ। "ਸਭ ਕੁਝ ਲੁਟਾ ਕੇ ਵੀ ਸਭ ਕੁਝ ਪਾ ਜਾਣ" ਦੀ ਰੀਤ ਗੁਰਮਤਿ ਦਾ ਸੱਚ ਹੈ ਜੋ ਸਤਿਗੁਰਾਂ ਨੇ ਸੰਸਾਰ ਸਾਹਮਣੇ ਪ੍ਰਤੱਖ ਰੂਪ ਵਿਚ ਪ੍ਰਗਟ ਕਰ ਵਿਖਾਇਆ। ਅੱਜ ਵੀ ਇਹ ਧਰਤ "ਸਦੀਵੀ ਸੱਚ ਦੀ ਜਿੱਤ" ਅਤੇ "ਚੜ੍ਹਦੀ ਕਲਾ" ਦੀ ਨਿਸ਼ਾਨੀ ਬਣ ਸਮੇਂ ਦੀ ਹਕੂਮਤ ਲਈ ਨਿਸ਼ਾਨਦੇਹੀ ਕਰਦੀ ਹੈ। ਆਓ! ਅਨੰਦਪੁਰੀ ਸੋਚ ਦੇ ਧਾਰਨੀ ਬਣੀਏ ਅਤੇ ਗੁਰੂ ਕੀਆਂ ਖੁਸ਼ੀਆਂ ਪ੍ਰਾਪਤ ਕਰੀਏ। ■

## ਸੇਵਾ

*ਸੇਵਾ ਸਿੱਖ ਧਰਮ ਦਾ ਇਕ ਉੱਘਾ ਅੰਗ ਹੈ। ਇਸ ਨੂੰ ਨਮੂਨੇ ਮਾਤ੍ਰ ਸਿਖਾਉਣ ਲਈ ਗੁਰਦੁਆਰਿਆਂ 'ਚ ਹੀ ਪ੍ਰਬੰਧ ਕੀਤਾ ਹੁੰਦਾ ਹੈ। ਸਾਧਾਰਨ ਰੂਪ ਇਸ ਦੇ ਇਹ ਹਨ- ਗੁਰਦੁਆਰੇ ਦਾ ਝਾੜੂ, ਲੇਪਣ, ਸੰਗਤਾਂ ਦੀ ਪਾਣੀ ਪੱਖੇ ਦੀ ਸੇਵਾ, ਲੰਗਰ ਦੀ ਸੇਵਾ, ਜੋੜੇ ਝਾੜਨਾ ਆਦਿ।*

*(ੳ) ਗੁਰੂ ਕਾ ਲੰਗਰ - ਇਸ ਦੇ ਦੋ ਭਾਵ ਹਨ : ਇਕ ਸਿੱਖਾਂ ਨੂੰ ਸੇਵਾ ਸਿਖਾਉਣਾ, ਦੂਜਾ, ਊਚ-ਨੀਚ, ਛੂਤ-ਛਾਤ ਦਾ ਭਰਮ ਮਿਟਾਉਣਾ।*

*(ਅ) ਗੁਰੂ ਕੇ ਲੰਗਰ ਵਿਚ ਬੈਠ ਕੇ ਊਚ-ਨੀਚ, ਕਿਸੇ ਜ਼ਾਤ ਜਾਂ ਵਰਣ ਦਾ ਪ੍ਰਾਣੀ ਪ੍ਰਸ਼ਾਦ ਛਕ ਸਕਦਾ ਹੈ। ਪੰਗਤ ਵਿਚ ਬਿਠਾਣ ਲੱਗਿਆਂ ਕਿਸੇ ਦੇਸ਼, ਵਰਣ, ਜ਼ਾਤ ਜਾਂ ਮਜ਼੍ਹਬ ਦਾ ਵਿਤਕਰਾ ਨਹੀਂ ਕਰਨਾ। ਹਾਂ, ਇਕ ਥਾਲੀ ਵਿਚ ਕੇਵਲ ਅੰਮ੍ਰਿਤਧਾਰੀ ਸਿੱਖ ਹੀ ਛਕ ਸਕਦੇ ਹਨ।*

*(ਸਿੱਖ ਰਹਿਤ ਮਰਯਾਦਾ, ਪੰਨਾ 26)*

# ਗੁਰਬਾਣੀ ਗਿਆਨ ਦੇ ਪ੍ਰਸਾਰ ਲਈ ਮਹੱਤਵਪੂਰਨ ਹਨ ਪਾਠ ਬੋਧ ਸਮਾਗਮ

*-ਸ. ਤਲਵਿੰਦਰ ਸਿੰਘ ਬੁੱਟਰ**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ੪੦੦ ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਗੁਰਬਾਣੀ ਪਾਠ ਬੋਧ ਸਮਾਗਮ ਸ਼ੁਰੂ ਕੀਤੇ ਗਏ ਹਨ। ਸਮੇਂ ਦੇ ਸੰਦਰਭ ਵਿਚ ਇਹ ਇਕ ਬੇਹੱਦ ਮਹੱਤਵਪੂਰਨ ਫੈਸਲਾ ਕਿਹਾ ਜਾ ਸਕਦਾ ਹੈ। ਗੁਰਬਾਣੀ ਨੂੰ ਸਿੱਖ ਆਪਣੀ ਜਾਨ ਤੋਂ ਵੱਧ ਸਤਿਕਾਰਦਾ ਤੇ ਪਿਆਰਦਾ ਹੈ। ਪ੍ਰੇਮ-ਰਸ ਵਿਚ ਗੜੁੱਚ ਸਿੱਖ ਸੰਗਤਾਂ ਗੁਰਬਾਣੀ ਦੇ ਅੰਤਰੀਵ ਅਰਥਾਂ ਨੂੰ ਸਮਝਣ ਦੇ ਨਾਲ-ਨਾਲ ਇਸਦਾ ਗਾਇਨ ਕਰਕੇ ਤ੍ਰਿਪਤ ਹੁੰਦੀਆਂ ਹਨ। ਸੰਗਤ ਨੂੰ ਗੁਰਬਾਣੀ ਗਿਆਨ ਨਾਲ ਜੋੜਨ ਲਈ ਗ੍ਰੰਥੀ ਤੇ ਅਖੰਡਪਾਠੀ ਸਿੰਘ ਮੁੱਖ ਕੜੀ ਹਨ। ਰਵਾਇਤੀ ਤੌਰ 'ਤੇ ਟਕਸਾਲਾਂ, ਨਿਰਮਲੇ ਅਤੇ ਉਦਾਸੀ ਸਿੱਖ ਸੰਪਰਦਾਵਾਂ ਦੀ ਸਿੱਖਿਅਤ ਤੇ ਨਿਪੁੰਨ ਗ੍ਰੰਥੀ ਤਿਆਰ ਕਰਨ ਅਤੇ ਪੰਜਾਬੀ ਮਾਂ-ਬੋਲੀ ਦੇ ਪ੍ਰਸਾਰ ਵਿਚ ਵੱਡੀ ਦੇਣ ਰਹੀ ਹੈ। ਸਿੱਖਾਂ ਦੀ ਪ੍ਰਤੀਨਿਧ ਧਾਰਮਿਕ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਵੀ ਇਸ ਖੇਤਰ ਵਿਚ ਅਹਿਮ ਭੂਮਿਕਾ ਨਿਭਾਈ ਗਈ ਅਤੇ ਨਿਭਾਈ ਜਾ ਰਹੀ ਹੈ। ਸਿੱਖ ਮਿਸ਼ਨਰੀ ਕਾਲਜਾਂ, ਗੁਰਮਤਿ ਵਿਦਿਆਲਿਆਂ ਤੇ ਇੰਸਟੀਟਿਊਟਾਂ ਦਾ ਰੋਲ ਘਟਾ ਕੇ ਨਹੀਂ ਵੇਖਿਆ ਜਾ ਸਕਦਾ। ਇਸਦੇ ਬਾਵਜੂਦ ਵੀ ਇਸ ਸੱਚ ਤੋਂ ਇਨਕਾਰ ਨਹੀਂ ਕੀਤਾ ਜਾ ਸਕਦਾ ਕਿ ਬਹੁਤ ਸਾਰੇ ਲੋਕ ਕਿਸੇ ਤੋਂ ਸਿੱਖਿਆ ਪ੍ਰਾਪਤ ਕੀਤੇ ਬਗ਼ੈਰ ਹੀ ਗ੍ਰੰਥੀ ਤੇ ਅਖੰਡਪਾਠੀ ਸਿੰਘ ਵਜੋਂ ਕਾਰਜਸ਼ੀਲ ਹਨ, ਜਿਨ੍ਹਾਂ ਨੂੰ ਗੁਰਬਾਣੀ ਸੰਥਿਆ ਰਾਹੀਂ ਗੁਰਬਾਣੀ ਉਚਾਰਣ ਤੇ ਵਿਆਕਰਨ ਦੇ ਨਿਯਮ ਸਮਝਾਉਣੇ ਬੇਹੱਦ ਲਾਜ਼ਮੀ ਹਨ। ਗੁਰਬਾਣੀ ਦੀ ਆਪਣੀ ਇਕ ਵੱਖਰੀ ਸ਼ੈਲੀ ਅਤੇ ਵਿਆਕਰਨ ਹੈ। ਗੁਰਬਾਣੀ ਪਾਠ ਬੋਧ ਤੇ ਵਿਆਕਰਨ ਦੇ ਗਿਆਨ ਤੋਂ ਬਗ਼ੈਰ ਸ਼ੁੱਧ ਗੁਰਬਾਣੀ ਉਚਾਰਨ ਅਤੇ ਇਸ ਦੇ ਅਰਥ ਨਹੀਂ ਕੀਤੇ ਜਾ ਸਕਦੇ। ਇਸ ਸੰਦਰਭ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਆਰੰਭੀ ਗਈ ਪਾਠ ਬੋਧ ਸਮਾਗਮਾਂ ਦੀ ਲੜੀ ਗੁਰਬਾਣੀ ਪ੍ਰਸਾਰ ਲਈ ਲਾਹੇਵੰਦ ਸਿੱਧ ਹੋਵੇਗੀ।

**ਗੁਰਬਾਣੀ ਸ਼ੁੱਧ ਉਚਾਰਨ ਦਾ ਇਤਿਹਾਸਕ ਮਹਾਤਮ-** ਸਿੱਖ ਧਰਮ ਨੂੰ ਇਹ ਸੁਭਾਗ ਹਾਸਲ ਹੈ ਕਿ ਸਾਡੇ ਗੁਰੂ ਸਾਹਿਬਾਨ ਵਲੋਂ ਉਚਾਰੀ ਹੋਈ ਇਲਾਹੀ ਬਾਣੀ ਜਿਉ ਦੀ ਤਿਉ ਸਾਡੇ ਕੋਲ ਮੌਜੂਦ ਹੈ। ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਭਾਈ ਗੁਰਦਾਸ ਜੀ ਨੂੰ ਲਿਖਾਰੀ ਬਣਾ ਕੇ ਨਾ-ਸਿਰਫ਼ ਆਪਣੀ ਹਜ਼ੂਰੀ ਵਿਚ 'ਧੁਰ ਕੀ ਬਾਣੀ' ਨੂੰ ਕਲਮਬੰਦ ਕਰਵਾਇਆ, ਸਗੋਂ ਨਾਲ-ਨਾਲ ਵਾਚਦੇ ਅਤੇ ਸੁਧਾਈ ਵੀ ਕਰਦੇ ਰਹੇ। ਗੁਰੂ ਸਾਹਿਬਾਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੰਪਾਦਨਾ ਵੇਲੇ ਹੀ ਆਦੇਸ਼ ਕਰ ਗਏ ਹਨ ਕਿ ਅਕਾਲ ਪੁਰਖ ਦੀ ਬਾਣੀ ਵਿਚ ਕਿਸੇ ਪ੍ਰਕਾਰ ਦੀ ਦਖ਼ਲਅੰਦਾਜ਼ੀ ਨਹੀਂ ਕਰਨੀ ਅਤੇ ਇਸ ਜਿਸ ਤਰ੍ਹਾਂ ਲਿਖੀ ਗਈ ਹੈ ਉਸ ਤਰ੍ਹਾਂ ਹੀ ਸ਼ੁੱਧ ਰੂਪ ਵਿਚ ਉਚਾਰਨ ਕਰਨੀ ਹੈ।

ਗੁਰਬਾਣੀ ਅਗਾਧ ਬੋਧ ਅਤੇ ਕਾਮਧੇਨ ਹੈ। ਰੱਬੀ ਕੀਰਤੀ ਦੇ ਇਸ ਸਾਗਰ ਵਿਚ ਜਿੰਨੀ-ਜਿੰਨੀ ਕੋਈ ਅਭਿਆਸ ਕਰਕੇ ਚੁੱਭੀ ਮਾਰੇਗਾ, ਓਨਾ ਓਨਾ ਹੀ ਉਸ ਨੂੰ ਆਤਮਿਕ ਗਿਆਨ ਤੇ ਅਨੰਦ ਹਾਸਲ

**ਸ਼ਹੀਦ ਬਾਬਾ ਦੀਪ ਸਿੰਘ ਕਲੋਨੀ, ਸ੍ਰੀ ਦਸਮੇਸ਼ ਅਕੈਡਮੀ ਰੋਡ, ਸ੍ਰੀ ਅਨੰਦਪੁਰ ਸਾਹਿਬ।*

ਹੋਵੇਗਾ, ਪਰ ਗੁਰਬਾਣੀ ਨੂੰ ਸਹੀ ਤਰੀਕੇ ਨਾਲ ਸਮਝਣ ਲਈ ਉਸ ਦਾ ਸ਼ੁੱਧ ਉਚਾਰਨ ਬਹੁਤ ਜ਼ਰੂਰੀ ਹੈ। ਇਸੇ ਕਾਰਨ ਦਸ ਗੁਰੂ ਸਾਹਿਬਾਨ ਸਿੱਖਾਂ ਨੂੰ ਪ੍ਰੇਮ ਅਤੇ ਸਾਵਧਾਨੀ ਨਾਲ ਲਗਾਂ ਮਾਤਰਾਂ ਸੋਧ ਕੇ ਗੁਰਬਾਣੀ ਦਾ ਸ਼ੁੱਧ ਪਾਠ ਮਨ ਲਾ ਕੇ ਕਰਨ ਦੀ ਪ੍ਰੇਰਨਾ ਦਿੰਦੇ ਰਹੇ। ਸ੍ਰੀ ਹਰਿਗੋਬਿੰਦਪੁਰ ਵਿਚ ਯੁੱਧ ਤੋਂ ਬਾਅਦ ਸਿੱਖ ਯੋਧਿਆਂ ਅਤੇ ਸੰਗਤਾਂ ਦੇ ਇਕ ਬੜੇ ਭਾਰੀ ਸਜੇ ਦੀਵਾਨ ਅੰਦਰ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੇ ਹੁਕਮ ਕੀਤਾ ਕਿ ਜਿਹੜਾ ਸਿੱਖ ਸ਼ੁੱਧ ਜਪੁਜੀ ਸਾਹਿਬ ਦਾ ਪਾਠ ਸੁਣਾਵੇਗਾ, ਉਸ ਨੂੰ ਮੂੰਹੋਂ ਮੰਗਿਆ ਫਲ ਮਿਲੇਗਾ।

*ਕਰਹੁ ਸੁਨਾਵਨ ਸੁਧ ਜਪੁ ਮੋਹੀ॥ ਜਾਚਹਿ ਕਹੈਂ ਸੁ ਦੇਵੋਂ ਤੋਹੀ॥*

*(ਗੁਰਪ੍ਰਤਾਪ ਸੂਰਜ, ਰਾਸ ੬, ਅੰਸੂ ੪੬)*

ਸੰਗਤਾਂ ਵਿਚੋਂ ਭਾਈ ਗੋਪਾਲਾ ਨਾਂਅ ਦੇ ਸਿੱਖ ਨੇ ਸਤਿਗੁਰਾਂ ਤੋਂ ਆਗਿਆ ਲੈ ਕੇ ਹਜ਼ੂਰੀ ਵਿਚ ਬੈਠ ਕੇ ਅਜਿਹੀ ਇਕਾਗਰਤਾ ਅਤੇ ਲਿਵਲੀਨਤਾ ਨਾਲ ਅੱਖਰ ਤੇ ਲਗ ਮਾਤਰ ਸੋਧ ਕੇ ਸ੍ਰੀ ਜਪੁਜੀ ਸਾਹਿਬ ਦਾ ਸ਼ੁੱਧ ਪਾਠ ਸੁਣਾਇਆ ਤਾਂ ਗੁਰੂ ਸਾਹਿਬ ਬੇਹੱਦ ਪ੍ਰਸੰਨ ਹੋਏ।

ਦਸਮ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਜ਼ੁਲਮ ਦੇ ਖ਼ਿਲਾਫ਼ ਜੰਗ-ਯੁੱਧਾਂ ਤੋਂ ਬਾਅਦ ਸੰਸਾਰਕ ਯਾਤਰਾ ਦੇ ਅੰਤਲੇ ਸਮੇਂ ਮਾਲਵੇ ਦੀ ਧਰਤੀ 'ਤੇ ਤਲਵੰਡੀ ਸਾਬੋ ਵਿਖੇ ਦਮਦਮਾ ਸਾਹਿਬ ਦੇ ਅਸਥਾਨ 'ਤੇ ਭਾਈ ਮਨੀ ਸਿੰਘ ਜੀ ਨੂੰ ਲਿਖਾਰੀ ਬਣਾ ਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਮੁੱਚੀ ਬਾਣੀ ਨੂੰ ਕੰਠੋਂ ਉਚਾਰ ਕੇ ਲਿਖਵਾਇਆ ਅਤੇ ਉਸ ਤੋਂ ਬਾਅਦ ੪੮ ਵਿਦਿਆਰਥੀਆਂ ਨੂੰ ਗੁਰਬਾਣੀ ਦਾ ਸਮੁੱਚਾ ਅਰਥ ਬੋਧ ਵੀ ਕਰਵਾਇਆ। ਇਨ੍ਹਾਂ ਬ੍ਰਹਮ ਗਿਆਨੀਆਂ ਵਿਚੋਂ ਹੀ ਭਾਈ ਮਨੀ ਸਿੰਘ ਜੀ ਅਤੇ ਬਾਬਾ ਦੀਪ ਸਿੰਘ ਜੀ ਨੇ ਦਮਦਮਾ ਸਾਹਿਬ ਵਿਖੇ ਗੁਰਬਾਣੀ ਪਾਠ ਬੋਧ ਦੀ ਟਕਸਾਲ ਚਲਾਈ।

**ਸ਼੍ਰੋਮਣੀ ਕਮੇਟੀ ਦਾ ਉਪਰਾਲਾ-** ਪਿਛਲੇ ਸਮੇਂ ਤੋਂ ਪਿੰਡਾਂ, ਕਸਬਿਆਂ ਦੇ ਗ੍ਰੰਥੀ ਸਿੰਘਾਂ 'ਚ ਗੁਰਬਾਣੀ ਸ਼ੁੱਧ ਉਚਾਰਨ ਅਤੇ ਸਹੀ ਬੋਧ ਦੀ ਘਾਟ ਕਾਰਨ, ਇਨ੍ਹਾਂ ਗ੍ਰੰਥੀ ਅਤੇ ਅਖੰਡ ਪਾਠੀ ਸਿੰਘਾਂ ਨੂੰ ਸਿੱਖਿਅਤ ਕਰਨ, ਉਨ੍ਹਾਂ ਦੀ ਯੋਗਤਾ ਅਤੇ ਕਾਬਲੀਅਤ ਨੂੰ ਤਰਾਸ਼ਣ ਲਈ ਸ਼੍ਰੋਮਣੀ ਕਮੇਟੀ ਤੋਂ ਮਾਰਗ-ਦਰਸ਼ਨ ਅਤੇ ਜ਼ਿੰਮੇਵਾਰੀ ਨਿਭਾਉਣ ਦੀ ਤਵੱਕੋਂ ਮਹਿਸੂਸ ਕੀਤੀ ਜਾਂਦੀ ਰਹੀ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਗੁਰਬਾਣੀ ਦੇ ਸ਼ੁੱਧ ਉਚਾਰਨ ਅਤੇ ਪਾਠ ਬੋਧ ਦੀ ਮਹੱਤਤਾ ਨੂੰ ਮਹਿਸੂਸ ਕਰਦਿਆਂ ਧਰਮ ਪ੍ਰਚਾਰ ਕਮੇਟੀ ਦੁਆਰਾ ਪੰਜਾਬ ਭਰ 'ਚ ਗੁਰਬਾਣੀ ਪਾਠ ਬੋਧ ਸਮਾਗਮਾਂ ਦੀ ਸ਼ੁਰੂਆਤ ਕੀਤੀ ਹੈ। ਇਸ ਤਹਿਤ ਗੁਰਦੁਆਰਾ ਸ੍ਰੀ ਦੂਖਨਿਵਾਰਨ ਸਾਹਿਬ ਪਟਿਆਲਾ, ਗੁਰਦੁਆਰਾ ਨਾਨਕਮਤਾ ਸਾਹਿਬ ਅਤੇ ਗੁਰਦੁਆਰਾ ਸ੍ਰੀ ਬਾਬਾ ਬਕਾਲਾ ਸਾਹਿਬ ਤੋਂ ਆਰੰਭ ਹੋਈ ਪਾਠ ਬੋਧ ਸਮਾਗਮਾਂ ਦੀ ਲੜੀ ਅੱਗੇ ਤੋਰੀ ਜਾਵੇਗੀ। ਇਨ੍ਹਾਂ ਪਾਠ ਬੋਧ ਸਮਾਗਮਾਂ 'ਚ ਹੁਣ ਤੱਕ ਵੱਡੀ ਗਿਣਤੀ ਗ੍ਰੰਥੀ, ਅਖੰਡ ਪਾਠੀ ਸਿੰਘ ਗੁਰਬਾਣੀ ਲਗਾਂ ਮਾਤਰਾਂ ਦੇ ਸਹੀ ਉਚਾਰਨ ਅਤੇ ਔਖੇ ਸ਼ਬਦਾਂ ਦੇ ਅਰਥਾਂ ਦਾ ਗਿਆਨ ਲੈ ਚੁੱਕੇ ਹਨ। ਇਹ ਪਾਠ ਬੋਧ ਸਮਾਗਮ ਪਿੰਡਾਂ, ਕਸਬਿਆਂ ਅਤੇ ਸ਼ਹਿਰਾਂ ਦੇ ਗੁਰਦੁਆਰਾ ਸਾਹਿਬਾਨ ਦੇ ਗ੍ਰੰਥੀ ਸਿੰਘਾਂ ਅਤੇ ਅਖੰਡ ਪਾਠੀਆਂ ਨੂੰ ਸ਼ੁੱਧ ਗੁਰਬਾਣੀ ਉਚਾਰਨ ਦੀ ਮੁਹਾਰਤ ਦੇ ਨਾਲ-ਨਾਲ ਧਰਮ ਪ੍ਰਚਾਰ ਪ੍ਰਤੀ ਜ਼ਿੰਮੇਵਾਰੀਆਂ ਨਿਭਾਉਣ ਅਤੇ ਪੰਜਾਬੀ ਮਾਂ-ਬੋਲੀ ਦੀ ਮੁੱਢਲੀ ਸਿੱਖਿਆ ਦੇਣ ਲਈ ਸਮਰੱਥ ਬਣਾਉਣ ਲਈ ਸਹਾਈ ਹੋਣਗੇ। ਪਿੰਡਾਂ ਦੇ ਗੁਰਦੁਆਰਾ ਸਾਹਿਬਾਨ ਦੇ ਗ੍ਰੰਥੀ ਅਤੇ ਅਖੰਡ ਪਾਠੀ ਸਿੰਘਾਂ ਨੂੰ ਇਨ੍ਹਾਂ ਪਾਠ ਬੋਧ ਸਮਾਗਮਾਂ ਵਿਚ ਸ਼ਾਮਲ ਹੋਣ ਲਈ ਉਤਸ਼ਾਹਿਤ ਕਰਨ ਵਾਸਤੇ ਗ੍ਰੰਥੀ ਅਤੇ ਅਖੰਡ ਪਾਠੀ ਸਿੰਘਾਂ ਨੂੰ ਇਨ੍ਹਾਂ ਪਾਠ ਬੋਧ ਸਮਾਗਮਾਂ ਵਿਚ ਸ਼ਾਮਲ ਹੋਣ 'ਤੇ ਸਰਟੀਫ਼ਿਕੇਟ ਅਤੇ ਸਿਰੋਪਾਓ ਦਿੱਤੇ ਜਾ ਰਹੇ ਹਨ। ਇਹ ਪਾਠ ਬੋਧ ਸਮਾਗਮ ਇਕ ਤਰ੍ਹਾਂ ਨਾਲ ਸ਼੍ਰੋਮਣੀ ਕਮੇਟੀ ਤੋਂ ਬਾਹਰਲੇ ਪ੍ਰਬੰਧਾਂ ਵਾਲੇ ਗੁਰਦੁਆਰਾ ਸਾਹਿਬਾਨ ਦੇ ਗ੍ਰੰਥੀ ਸਿੰਘਾਂ ਨੂੰ ਵੀ ਸ਼੍ਰੋਮਣੀ ਕਮੇਟੀ ਨਾਲ ਜੋੜ ਕੇ ਗੁਰਮਤਿ ਰਹਿਣੀ-ਬਹਿਣੀ 'ਚ ਪ੍ਰਪੱਕ

ਕਰਨ ਦੇ ਨਾਲ-ਨਾਲ ਪੰਥ ਦੀ ਪ੍ਰਵਾਨਿਤ ਰਹਿਤ ਮਰਯਾਦਾ ਦੇ ਧਾਰਨੀ ਬਣਾਉਣ ਲਈ ਸਿਖਲਾਈ ਕੈਂਪਾਂ ਵਰਗੇ ਸਾਬਤ ਹੋ ਰਹੇ ਹਨ। ਇਨ੍ਹਾਂ ਸਮਾਗਮਾਂ ਵਿਚ ਪੰਥ ਦੇ ਪ੍ਰਸਿੱਧ ਤੇ ਮਾਹਿਰ ਗੁਰਬਾਣੀ ਵਿਆਖਿਆਕਾਰ, ਵਿਦਵਾਨ ਅਤੇ ਗ੍ਰੰਥੀ ਸਾਹਿਬਾਨ ਗੁਰਬਾਣੀ ਸੰਥਿਆ ਦੇਣ ਦੇ ਨਾਲ-ਨਾਲ ਗੁਰਬਾਣੀ ਵਿਆਕਰਨ, ਸ਼ੁੱਧ ਉਚਾਰਨ, ਵਿਆਖਿਆ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਪ੍ਰਵਾਨਿਤ ਸਿੱਖ ਰਹਿਤ ਮਰਯਾਦਾ ਨੂੰ ਵੀ ਗ੍ਰੰਥੀ ਅਤੇ ਅਖੰਡ ਪਾਠੀ ਸਿੰਘਾਂ ਵਿਚ ਦ੍ਰਿੜ੍ਹ ਕਰਵਾ ਰਹੇ ਹਨ, ਤਾਂ ਜੋ ਪੰਥ ਨੂੰ ਅਨੁਸ਼ਾਸਨ ਅਤੇ ਏਕਤਾ ਦੇ ਸੂਤਰ ਵਿਚ ਬੰਨ੍ਹਣ ਲਈ ਘੱਟੋ-ਘੱਟ ਸਾਂਝੀ ਰਹਿਤ ਮਰਿਯਾਦਾ ਨਾਲ ਜੋੜਿਆ ਜਾ ਸਕੇ।

ਨਿਰਸੰਦੇਹ ਇਹ ਪਾਠ ਬੋਧ ਸਮਾਗਮ ਜਿੱਥੇ ਪਿੰਡਾਂ, ਕਸਬਿਆਂ ਅਤੇ ਸ਼ਹਿਰਾਂ ਦੇ ਸਥਾਨਕ ਗੁਰਦੁਆਰਾ ਸਾਹਿਬਾਨ ਦੇ ਗ੍ਰੰਥੀ ਸਿੰਘਾਂ ਨੂੰ ਗੁਰਬਾਣੀ ਦੇ ਇਕਸਾਰ ਸ਼ੁੱਧ ਉਚਾਰਨ ਅਤੇ ਸਹੀ ਵਿਆਕਰਨ ਦੀ ਸਮਝ ਵਿਚ ਨਿਪੁੰਨ ਬਣਾਉਣਗੇ, ਉਥੇ ਧਰਮ ਪ੍ਰਚਾਰ ਵਿਚ ਪਿੰਡਾਂ, ਕਸਬਿਆਂ ਦੇ ਛੋਟੇ-ਵੱਡੇ ਗੁਰਦੁਆਰਾ ਸਾਹਿਬਾਨ ਦੇ ਗ੍ਰੰਥੀ ਅਤੇ ਅਖੰਡ ਪਾਠੀ ਸਿੰਘਾਂ ਦੀ ਭੂਮਿਕਾ ਅਤੇ ਜ਼ਿੰਮੇਵਾਰੀ ਨੂੰ ਵਧਾਉਣ ਵਾਲੇ ਵੀ ਸਾਬਤ ਹੋ ਸਕਦੇ ਹਨ। ਜਦੋਂ ਪਿੰਡਾਂ ਦੇ ਗ੍ਰੰਥੀ ਅਤੇ ਅਖੰਡ ਪਾਠੀ ਸਿੰਘ ਵਧੇਰੇ ਸਿੱਖਿਅਤ, ਕਾਬਲ ਅਤੇ ਗੁਰਬਾਣੀ ਪਾਠ ਬੋਧ ਦੇ ਗਿਆਤਾ ਹੋਣਗੇ ਤਾਂ ਇਸ ਦੇ ਨਾਲ ਸ਼੍ਰੋਮਣੀ ਕਮੇਟੀ ਦੀ ਧਰਮ ਪ੍ਰਚਾਰ ਲਹਿਰ ਵਿਚ ਪਿੰਡਾਂ ਦੇ ਗੁਰਦੁਆਰਿਆਂ, ਸਭਾ-ਸੁਸਾਇਟੀਆਂ ਅਤੇ ਸ਼੍ਰੋਮਣੀ ਕਮੇਟੀ ਤੋਂ ਬਾਹਰਲੇ ਗ੍ਰੰਥੀ ਅਤੇ ਅਖੰਡ ਪਾਠੀ ਸਿੰਘਾਂ ਦਾ ਸਹਿਯੋਗ ਵਧੇਗਾ। ਉਹ ਆਮ ਲੋਕਾਂ ਨੂੰ ਗੁਰਬਾਣੀ ਦੇ ਫ਼ਲਸਫ਼ੇ, ਮਾਂ-ਬੋਲੀ ਪੰਜਾਬੀ ਦੇ ਪ੍ਰਚਾਰ-ਪ੍ਰਸਾਰ, ਕੁਦਰਤ ਪ੍ਰਤੀ ਪ੍ਰੇਮ-ਭਾਵਨਾ, ਵਾਤਾਵਰਨ ਦੀ ਸੰਭਾਲ ਅਤੇ ਸਮਾਜਿਕ ਸੁਧਾਰਾਂ ਵਿਚ ਵੀ ਆਪਣੀ ਜ਼ਿਕਰਯੋਗ ਭੂਮਿਕਾ ਨਿਭਾਅ ਸਕਣਗੇ, ਕਿਉਂਕਿ ਪਿੰਡਾਂ ਦੇ ਆਮ ਲੋਕਾਂ ਵਿਚ ਵਿਚਰਨ ਵਾਲੇ ਇਹ ਗ੍ਰੰਥੀ ਅਤੇ ਅਖੰਡ ਪਾਠੀ ਸਿੰਘ ਹੀ ਆਮ ਲੋਕਾਂ ਨਾਲ ਧਰਮ ਦੇ ਪ੍ਰਚਾਰ ਲਈ 'ਸੰਵਾਦ' ਦਾ ਸਭ ਤੋਂ ਨੇੜਲਾ ਜ਼ਰੀਆ ਬਣ ਸਕਦੇ ਹਨ। ■

# ਖਾਲਸੇ ਦਾ ਹੋਲਾ

-ਇੰਜੀ. ਕਰਮਜੀਤ ਸਿੰਘ 'ਨੂਰ'

ਚੜ੍ਹਦੀ ਕਲਾ ਦੇ ਨਾਲ, ਹੈਨ ਪਰਨਾਏ ਸਿੰਘ, ਕਲਗੀਆਂ ਵਾਲਾ ਵਿਚ, ਬਣਿਆ ਵਿਚੋਲਾ ਏ।
ਅੰਮ੍ਰਿਤ ਨੂੰ ਛਕ ਇਨ੍ਹਾਂ, ਪਾਇਆ ਦੈਵੀ ਸ਼ਕਤੀਆਂ ਨੂੰ, ਨਾਲੇ ਪਾਇਆ ਨਾਮ ਰੂਪੀ, ਰਤਨ ਅਮੋਲਾ ਏ।
ਹੱਸ ਹੱਸ ਪੀ ਜਾਂਦੇ, ਜਾਮ ਇਹ ਸ਼ਹਾਦਤਾਂ ਦੇ, ਕੇਸਰੀਏ ਰੰਗ 'ਚ, ਰੰਗਾਇਆ ਇਨ੍ਹਾਂ ਚੋਲਾ ਏ।
ਬਿਨਾਂ ਸਿਰ ਤੋਂ ਵੀ ਸਿਰ ਲਾਹੀ ਜਾਂਦੇ ਵੈਰੀਆਂ ਦੇ, ਸੂਰਿਆਂ ਦੀ ਕੌਮ ਸਿਰਲੱਥਿਆਂ ਦਾ ਟੋਲਾ ਏ।
ਖਾਲਸਾ ਨਿਆਰਾ ਤੇ, ਨਿਆਰਾ ਗੁਰੂ ਖਾਲਸੇ ਦਾ, ਸੱਜਣਾਂ ਲਈ ਬਰਫ਼ ਅਤੇ, ਵੈਰੀਆਂ ਲਈ ਸ਼ੋਅਲਾ ਏ।
ਲ਼ੋਕ ਰੰਗ ਡੋਲ੍ਹਦੇ ਨੇ, ਇਹ ਰੱਤ ਡੋਲ੍ਹਦੇ ਨੇ, ਲੋਕਾਂ ਦੀਆਂ ਹੋਲੀਆਂ ਤੇ ਖਾਲਸੇ ਦਾ ਹੋਲਾ ਏ।

ਹੋਲੇ ਦਾ ਮਹੱਲਾ ਹੈ ਸੀ, ਹੁੰਦਾ ਮਸਨੂਈ ਹੱਲਾ, ਨਕਲੀ ਨਜ਼ਾਰਾ ਇਕ, ਜੰਗ ਦਾ ਬਣਾਉਂਦੇ ਸੀ।
ਟੁਕੜੀਆਂ ਬਣਾ ਕੇ ਦੋ-ਦੋ, ਆਪਣੇ ਹੀ ਸਿੰਘਾਂ ਦੀਆਂ, ਕਲਗੀਆਂ ਵਾਲੇ ਆਪ, ਫੌਜਾਂ ਨੂੰ ਲੜਾਉਂਦੇ ਸੀ।
ਵੱਖੋ-ਵੱਖ ਵੇਖਣ ਨੂੰ ਚਿੱਟੀਆਂ ਤੇ ਕੇਸਰੀ ਉਹ, ਦੋਹਾਂ ਤਾਈਂ ਵੱਖੋ-ਵੱਖ ਵਰਦੀਆਂ ਪਹਿਨਾਉਂਦੇ ਸੀ।
ਹੋਲਗੜ੍ਹ ਕਿਲ੍ਹੇ ਵਿਚ, ਇਕ ਨੂੰ ਸੀ ਵਾੜ ਦਿੰਦੇ, ਦੂਜੀ ਕੋਲੋਂ ਉਹਦੇ ਉੱਤੇ, ਹਮਲਾ ਕਰਾਉਂਦੇ ਸੀ।
ਬਖਸ਼ਿਸ਼ਾਂ ਦੇ ਨਾਲ ਸੂਰਬੀਰਾਂ ਨੂੰ ਨਿਵਾਜਦੇ ਸੀ, ਦੇ ਕੇ ਸਿਰਪਾਓ ਰੂਪੀ ਪ੍ਰੇਮ ਦਾ ਪਟੋਲਾ ਏ।
ਚੜ੍ਹ ਜਾਂਦਾ ਸੂਹਾ ਰੰਗ ਸਿੰਘਾਂ ਨੂੰ ਬਹਾਦਰੀ ਦਾ, ਲੋਕਾਂ ਦੀਆਂ ਹੋਲੀਆਂ ਤੇ ਖਾਲਸੇ ਦਾ ਹੋਲਾ ਏ।

ਗੁਰੂ ਦੀਆਂ ਲਾਡਲੀਆਂ ਫੌਜਾਂ ਜੋ ਨਿਹੰਗ ਸਿੰਘ, ਹਰ ਸਾਲ ਹੋਲੇ ਵਾਲਾ ਕੱਢਦੇ ਮਹੱਲਾ ਨੇ।
ਬੀਰਰਸੀ ਕਰਤੱਬ, ਦਿਖਾਉਂਦੇ ਨੇ ਬਹਾਦਰੀ ਦੇ,ਘੋੜੇ ਵੀ ਦੁੜਾਉਂਦੇ ਅਤੇ ਪਾਉਂਦੇ ਤਰਥੱਲਾ ਨੇ।
ਤਾਣਾ-ਬਾਣਾ ਇਨ੍ਹਾਂ ਦਾ ਨਿਰਾਲਾ ਹੈ ਜਹਾਨ ਨਾਲੋਂ, ਹਰ ਕੰਮ ਕਰਦੇ ਇਹ ਜੱਗ ਤੋਂ ਅਵੱਲਾ ਨੇ।
ਇੱਕ ਇੱਕ ਸਿੰਘ ਨੂੰ ਇਹ ਸਵਾ ਲੱਖ ਦੱਸਦੇ ਨੇ, ਦਸ ਲੱਖ ਉੱਤੇ ਦਸ ਬੋਲ ਦਿੰਦੇ ਹੱਲਾ ਨੇ।
ਰੰਗਾਂ ਵਿਚ ਰੱਤਾ ਹੋਇਆ, ਮਸਤੀ 'ਚ ਮੱਤਾ ਹੋਇਆ, ਅੰਬਰਾਂ 'ਚ ਉੱਡਦਾ ਜਿਉਂ ਉੱਡਣ ਖਟੋਲਾ ਏ।
ਰੰਗਾਂ ਦੇ ਸਰੋਵਰਾਂ 'ਚ ਲਾਉਂਦਾ ਸਦਾ ਤਾਰੀਆਂ ਇਹ, ਲੋਕਾਂ ਦੀਆਂ ਹੋਲੀਆਂ ਤੇ ਖਾਲਸੇ ਦਾ ਹੋਲਾ ਏ।

ਮਿਰਚ ਨੂੰ 'ਲੜਾਕੀ' ਕਹਿੰਦੇ, ਗੰਢੇ ਤਾਈਂ 'ਧੰਨਾ ਸਿੰਘ', ਇੰਜਣ ਨੂੰ 'ਤੇਜਾ ਸਿੰਘ', ਰੇਲ ਗੱਡੀ 'ਭੂਤਨੀ'।
ਖਾਂਦੇ ਹੋਣ ਛੋਲੇ ਕਹਿੰਦੇ ਛਕਦੇ 'ਬਦਾਮ' ਸਿੰਘ, ਦੁੱਧ ਨੂੰ 'ਸਮੁੰਦਰ' ਤੇ ਚਾਹ ਨੂੰ 'ਢਿੱਡ ਫੂਕਨੀ'।
ਪੀਂਦਾ ਹੋਵੇ ਬੀੜੀ ਕੋਈ, ਕਹਿੰਦੇ 'ਗਧੀ ਚੁੰਘਦਾ ਹੈ', ਪਰ੍ਹਾਂ ਹੋ ਜਾ ਨਹੀਂ ਤਾਂ ਵਜਾ ਦਿਆਂਗੇ ਤੂਤਨੀ!
ਔਖਾ ਹੋਵੇ ਜਿਹੜਾ, ਉਹਨੂੰ ਚਾਹਟਾ ਵੀ ਛਕਾ ਦਿੰਦੇ, ਵੱਡੇ ਖੱਬੀਖਾਨਾਂ ਦੀ ਭੁਲਾ ਦਿੰਦੇ ਭੂਤਨੀ।
ਮਨ ਨੂੰ ਇਹ ਚੜ੍ਹਦੀ ਕਲਾ 'ਚ ਸਦਾ ਰੱਖਦੇ ਨੇ, ਲੋਕਾਂ ਦੀਆਂ ਬੋਲੀਆਂ ਤੇ ਖਾਲਸੇ ਦਾ ਬੋਲਾ ਏ।
ਹਰ ਗੱਲ ਸਿੰਘਾਂ ਦੀ ਨਿਰਾਲੀ ਹੁੰਦੀ ਦੂਜਿਆਂ ਤੋਂ, ਲੋਕਾਂ ਦੀਆਂ ਹੋਲੀਆਂ ਤੇ ਖਾਲਸੇ ਦਾ ਹੋਲਾ ਏ।




ਸਾਕਾ ਸ੍ਰੀ ਨਨਕਾਣਾ ਸਾਹਿਬ ਦੀ ਪਹਿਲੀ ਸ਼ਤਾਬਦੀ ਮੌਕੇ ਪਿੰਡ ਗੋਧਰਪੁਰ ਜ਼ਿਲ੍ਹਾ ਗੁਰਦਾਸਪੁਰ ਵਿਖੇ ਕਰਵਾਏ ਗਏ ਮੁੱਖ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਸਟੇਜ 'ਤੇ ਹਾਜ਼ਰ ਪ੍ਰਮੁੱਖ ਸ਼ਖ਼ਸੀਅਤਾਂ। (21 ਫਰਵਰੀ)




ਸਾਕਾ ਸ੍ਰੀ ਨਨਕਾਣਾ ਸਾਹਿਬ ਸਬੰਧੀ ਕਰਵਾਏ ਗਏ ਮੁੱਖ ਸਮਾਗਮ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਮੈਂਬਰ ਸ. ਬਲਜੀਤ ਸਿੰਘ ਜਲਾਲਉਸਮਾਂ, ਭਾਈ ਰਾਮ ਸਿੰਘ ਤੇ ਹੋਰ।




ਸਾਕਾ ਸ੍ਰੀ ਨਨਕਾਣਾ ਸਾਹਿਬ ਸਬੰਧੀ ਕਰਵਾਏ ਗਏ ਮੁੱਖ ਸਮਾਗਮ ਦੌਰਾਨ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਮੈਂਬਰ ਭਾਈ ਰਾਮ ਸਿੰਘ ਤੇ ਹੋਰ।




ਸਾਕਾ ਸ੍ਰੀ ਨਨਕਾਣਾ ਸਾਹਿਬ ਸਬੰਧੀ ਕਰਵਾਏ ਗਏ ਮੁੱਖ ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਪਿੰਡ ਗੋਧਰਪੁਰ ਦੀਆਂ ਸੰਗਤਾਂ ਵੱਲੋਂ ਸਨਮਾਨਿਤ ਕੀਤੇ ਜਾਣ ਦੀ ਤਸਵੀਰ। (21 ਫਰਵਰੀ)







ਸਾਕਾ ਸ੍ਰੀ ਨਨਕਾਣਾ ਸਾਹਿਬ ਦੇ 100 ਸਾਲਾ ਸਬੰਧੀ ਕਰਵਾਏ ਗਏ ਮੁੱਖ ਸਮਾਗਮ ਦੌਰਾਨ ਪਹੁੰਚੀਆਂ ਸੰਗਤਾਂ। (21 ਫਰਵਰੀ)



ਗੁਰਦੁਆਰਾ ਸ੍ਰੀ ਅੰਬ ਸਾਹਿਬ ਮੋਹਾਲੀ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਸਮੇਂ ਵਿਸ਼ੇਸ਼ ਤੌਰ 'ਤੇ ਪਹੁੰਚੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਸਨਮਾਨਿਤ ਕਰਦੇ ਹੋਏ ਅੰਤ੍ਰਿੰਗ ਕਮੇਟੀ ਮੈਂਬਰ ਸ. ਅਜਮੇਰ ਸਿੰਘ ਖੇੜਾ ਸਿੰਘ, ਮੈਂਬਰ ਬੀਬੀ ਪਰਮਜੀਤ ਕੌਰ ਲਾਂਡਰਾਂ, ਬੀਬੀ ਹਰਜਿੰਦਰ ਕੌਰ ਤੇ ਹੋਰ।




ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ 400 ਸਾਲਾ ਪ੍ਰਕਾਸ਼ ਦਿਹਾੜੇ ਨੂੰ ਸਮਰਪਿਤ ਸ਼੍ਰੋਮਣੀ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਦੂਖਨਿਵਾਰਨ ਸਾਹਿਬ ਪਟਿਆਲਾ ਵਿਖੇ ਕਰਵਾਏ ਗਏ ਪਾਠ ਬੋਧ ਸਮਾਗਮ ਦੀ ਸੰਪੂਰਨਤਾ ਸਮੇਂ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ। (10 ਫਰਵਰੀ)



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਦਫਤਰ ਵਿਖੇ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੀ ਪ੍ਰਧਾਨਗੀ ਕਰਦੇ ਹੋਏ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਇਕੱਤਰਤਾ ਵਿਚ ਹਾਜ਼ਰ ਅਹੁਦੇਦਾਰ, ਅੰਤ੍ਰਿੰਗ ਮੈਂਬਰ ਤੇ ਅਧਿਕਾਰੀ। (9 ਫਰਵਰੀ)



ਗੁਰਦੁਆਰਾ ਗਿਆਨ ਗੋਦੜੀ ਸਾਹਿਬ ਸਬੰਧੀ ਸਬ-ਕਮੇਟੀ ਦੀ ਇਕੱਤਰਤਾ ਦੀ ਪ੍ਰਧਾਨਗੀ ਕਰਦੇ ਹੋਏ ਬੀਬੀ ਜਗੀਰ ਕੌਰ। ਨਾਲ ਹਨ ਸੀਨੀ: ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਅੰਤ੍ਰਿੰਗ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਸ. ਬਲਦੇਵ ਸਿੰਘ ਚੂੰਘਾਂ, ਬਾਬਾ ਗਿਆਨ ਦੇਵ ਸਿੰਘ, ਬਾਬਾ ਜਗਜੀਤ ਸਿੰਘ, ਸ਼੍ਰੋਮਣੀ ਕਮੇਟੀ ਅਧਿਕਾਰੀ ਅਤੇ ਹੋਰ। (8 ਫਰਵਰੀ)



ਰਾਗੀ ਜਥਿਆਂ ਨਾਲ ਇਕੱਤਰਤਾ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ। ਉਨ੍ਹਾਂ ਨਾਲ ਹਨ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਅੰਤ੍ਰਿੰਗ ਮੈਂਬਰ ਬਾਬਾ ਚਰਨਜੀਤ ਸਿੰਘ ਜੱਸੋਵਾਲ, ਮੈਂਬਰ ਭਾਈ ਮਨਜੀਤ ਸਿੰਘ ਅਤੇ ਹੋਰ। (11 ਫਰਵਰੀ)



ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦ ਭਾਈ ਲਛਮਣ ਸਿੰਘ ਧਾਰੋਵਾਲੀ ਦੀ ਕੇਂਦਰੀ ਸਿੱਖ ਅਜਾਇਬ ਘਰ ਵਿਖੇ ਲਗਾਈ ਤਸਵੀਰ ਤੋਂ ਪਰਦਾ ਹਟਾਉਣ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਹੋਰ। (15 ਫਰਵਰੀ)




ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ 400 ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਤ੍ਰੈ-ਸ਼ਤਾਬਦੀ ਗੁਰੂ ਗੋਬਿੰਦ ਸਿੰਘ ਖ਼ਾਲਸਾ ਕਾਲਜ ਵਿਖੇ ਸੈਮੀਨਾਰ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਸਨਮਾਨਿਤ ਕਰਦੇ ਹੋਏ ਪ੍ਰੋ. ਕਿਰਪਾਲ ਸਿੰਘ ਬਡੂੰਗਰ ਸਾਬਕਾ ਪ੍ਰਧਾਨ, ਮੈਂਬਰ ਸ. ਗੁਰਮੀਤ ਸਿੰਘ ਬੂਹ, ਬੀਬੀ ਕਿਰਨਜੋਤ ਕੌਰ, ਡਾ. ਧਰਮ ਸਿੰਘ, ਡਾ. ਤੇਜਿੰਦਰ ਕੌਰ ਧਾਲੀਵਾਲ ਡਾਇਰੈਕਟਰ ਤੇ ਹੋਰ। (13 ਫਰਵਰੀ)



ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ 400 ਸਾਲਾ ਪ੍ਰਕਾਸ਼ ਪੁਰਬ ਸ਼ਤਾਬਦੀ ਨੂੰ ਸਮਰਪਿਤ ਬਾਬਾ ਬਕਾਲਾ ਸਾਹਿਬ ਵਿਖੇ ਗੁਰਬਾਣੀ ਪਾਠ ਬੋਧ ਸਮਾਗਮ ਦੀ ਆਰੰਭਤਾ ਕਰਨ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸਾਬਕਾ ਜਥੇਦਾਰ ਗਿਆਨੀ ਜੋਗਿੰਦਰ ਸਿੰਘ ਵੇਦਾਂਤੀ, ਮੈਂਬਰ ਭਾਈ ਰਾਮ ਸਿੰਘ, ਸ. ਬਲਜੀਤ ਸਿੰਘ ਜਲਾਲਉਸਮਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂੰ ਤੇ ਹੋਰ। (14 ਫਰਵਰੀ)



ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਸਨਮਾਨਿਤ ਕਰਦੇ ਹੋਏ ਰਾਮਗੜ੍ਹੀਆ ਵਿਸ਼ਵਕਰਮਾਂ ਫੈਡਰੇਸ਼ਨ ਦੇ ਨੁਮਾਇੰਦੇ, ਨਾਲ ਹਨ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਮ ਸਿੰਘ ਅਤੇ ਹੋਰ। (15 ਫਰਵਰੀ)




ਕਿਸਾਨ ਵਿਰੋਧੀ ਕਾਲੇ ਕਾਨੂੰਨਾਂ ਖਿਲਾਫ ਸੰਘਰਸ਼ ਕਰ ਰਹੇ ਕਿਸਾਨਾਂ ਦੀ ਹਮਾਇਤ ਵਿਚ ਗਾਜ਼ੀਪੁਰ ਬਾਰਡਰ (ਦਿੱਲੀ) ਵਿਖੇ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ। (5 ਫਰਵਰੀ)



ਸ਼੍ਰੋਮਣੀ ਕਮੇਟੀ ਦੇ ਬਜਟ ਸਬੰਧੀ ਇਕੱਤਰਤਾ 'ਚ ਸ਼ਾਮਲ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਮੈਂਬਰ ਬੀਬੀ ਕਿਰਨਜੋਤ ਕੌਰ, ਬੀਬੀ ਪਰਮਜੀਤ ਕੌਰ ਲਾਂਡਰਾਂ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਓਐਸਡੀ ਸ. ਸਤਬੀਰ ਸਿੰਘ ਤੇ ਹੋਰ। (15 ਫਰਵਰੀ)

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਅੰਤ੍ਰਿੰਗ ਕਮੇਟੀ ਵੱਲੋਂ ਕਈ ਅਹਿਮ ਫੈਸਲਿਆਂ 'ਤੇ ਮੋਹਰ

### ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਸੋਲਰ ਸਿਸਟਮ ਦੀ ਸੇਵਾ ਯੂਨਾਈਟਡ ਸਿੱਖ ਮਿਸ਼ਨ ਅਮਰੀਕਾ ਨੂੰ ਸੌਂਪੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਸੋਲਰ ਸਿਸਟਮ ਲਗਾਉਣ ਦੀ ਸੇਵਾ ਯੂਨਾਈਟਡ ਸਿੱਖ ਮਿਸ਼ਨ ਅਮਰੀਕਾ ਨੂੰ ਦੇਣ ਦਾ ਫੈਸਲਾ ਕੀਤਾ ਹੈ। ਇਸ ਸਬੰਧ ਵਿਚ ਆਉਣ ਵਾਲਾ ਸਾਰਾ ਖ਼ਰਚਾ ਯੂਨਾਈਟਡ ਸਿੱਖ ਮਿਸ਼ਨ ਵੱਲੋਂ ਕੀਤਾ ਜਾਵੇਗਾ। ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਕਿਹਾ ਕਿ ਪਿਛਲੀ ਇਕੱਤਰਤਾ ਵਿਚ ਗੁਰੂ ਘਰਾਂ ਅੰਦਰ ਸੋਲਰ ਸਿਸਟਮ ਲਗਾਉਣ ਦਾ ਫੈਸਲਾ ਕੀਤਾ ਗਿਆ ਸੀ, ਜਿਸ ਤਹਿਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਸੇਵਾ ਲਈ ਯੂਨਾਈਟਡ ਸਿੱਖ ਮਿਸ਼ਨ ਦੇ ਸ. ਰਸ਼ਪਾਲ ਸਿੰਘ ਢੀਂਡਸਾ ਨੇ ਪੇਸ਼ਕਸ਼ ਕੀਤੀ ਹੈ। ਇਸ ਨੂੰ ਅੰਤ੍ਰਿੰਗ ਕਮੇਟੀ ਵੱਲੋਂ ਪ੍ਰਵਾਨ ਕਰ ਲਿਆ ਗਿਆ ਹੈ ਅਤੇ ਇਸ ਦੇ ਨਾਲ ਹੀ ਲੰਗਰ ਲਈ ਭਾਫ਼ ਸਿਸਟਮ ਲਗਾਉਣ ਦੀ ਸੇਵਾ ਬਾਬਾ ਬਲਜਿੰਦਰ ਸਿੰਘ ਰਾੜਾ ਸਾਹਿਬ ਵਾਲਿਆਂ ਨੂੰ ਸੌਂਪਣ ਦਾ ਵੀ ਫੈਸਲਾ ਕੀਤਾ ਹੈ।

ਉਨ੍ਹਾਂ ਇਕੱਤਰਤਾ 'ਚ ਲਏ ਗਏ ਹੋਰ ਫੈਸਲਿਆਂ ਬਾਰੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਸਾਕਾ ਸ੍ਰੀ ਨਨਕਾਣਾ ਸਾਹਿਬ ਦੀ ਸ਼ਤਾਬਦੀ ਦੇ ਮੁੱਖ ਸਮਾਗਮ ਗੋਧਰਪੁਰ (ਗੁਰਦਾਸਪੁਰ) ਵਿਖੇ ਕੀਤੇ ਜਾਣਗੇ। ਇਨ੍ਹਾਂ ਗੁਰਮਤਿ ਸਮਾਗਮ ਦੌਰਾਨ ਸਿੱਖ ਪੰਥ ਦੀਆਂ ਮਹਾਨ ਸ਼ਖ਼ਸੀਅਤਾਂ ਸ਼ਿਰਕਤ ਕਰਨਗੀਆਂ। ਉਨ੍ਹਾਂ ਦੱਸਿਆ ਕਿ ਗੋਧਰਪੁਰ ਵਿਖੇ ਸ਼ਹੀਦ ਭਾਈ ਲਸ਼ਮਣ ਸਿੰਘ ਦਾ ਪਰਿਵਾਰ ਵੱਸਿਆ ਸੀ, ਜਿਨ੍ਹਾਂ ਦੀ ਯਾਦ ਵਿਚ ਉਥੇ ਗੁਰਦੁਆਰਾ ਸਾਹਿਬ ਸੁਸ਼ੋਭਿਤ ਹੈ। ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਚਾਰ ਸੌ ਸਾਲਾ ਪ੍ਰਕਾਸ਼ ਪੁਰਬ ਦੇ ਸਬੰਧ ਵਿਚ ਉਨ੍ਹਾਂ ਦੱਸਿਆ ਕਿ ਵਿਸ਼ਾਲ ਸਮਾਗਮਾਂ ਤੋਂ ਇਲਾਵਾ ਨਗਰ ਕੀਰਤਨ ਵੀ ਵਿਸ਼ੇਸ਼ ਹੋਣਗੇ। ਇਕ ਨਗਰ ਕੀਰਤਨ ਗੁਰੂ ਸਾਹਿਬ ਜੀ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਗੁਰੂ ਕੇ ਮਹਿਲ ਸ੍ਰੀ ਅੰਮ੍ਰਿਤਸਰ ਸਾਹਿਬ ਤੋਂ ਦਿੱਲੀ ਤੀਕ ਸਜਾਇਆ ਜਾਵੇਗਾ। ਹੋਰ ਫੈਸਲਿਆਂ ਬਾਰੇ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਸਜ਼ਾ ਯਾਫਤਾ ਭਾਈ ਬਲਵੰਤ ਸਿੰਘ ਰਾਜੋਆਣਾ ਮਾਮਲੇ ਵਿਚ ਭਾਰਤ ਸਰਕਾਰ ਨੂੰ ਜਲਦ ਫੈਸਲਾ ਲੈਣ ਦੀ ਅਪੀਲ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਭਾਈ ਰਾਜੋਆਣਾ ਕੇਸ ਦੇ ਮਾਮਲੇ ਵਿਚ ਭਾਰਤ ਸਰਕਾਰ ਨੂੰ ਦੇਰੀ ਨਹੀਂ ਕਰਨੀ ਚਾਹੀਦੀ। ਸੁਪਰੀਮ ਕੋਰਟ ਵੱਲੋਂ ਵੀ ਇਸ ਬਾਰੇ ਸਰਕਾਰ ਨੂੰ ਨਿਰਦੇਸ਼ ਜਾਰੀ ਕੀਤੇ ਜਾ ਚੁੱਕੇ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਭਾਈ ਰਾਜੋਆਣਾ ਦਾ ਕੇਸ ਨਿਰੰਤਰ ਲੜਿਆ ਜਾ ਰਿਹਾ ਹੈ। ਹਰ ਪੇਸ਼ੀ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ੧੧ ਲੱਖ ਰੁਪਏ ਦੀ ਰਾਸ਼ੀ ਭੇਜੀ ਜਾ ਰਹੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਭਾਈ ਰਾਜੋਆਣਾ ਕੇਸ ਦੇ ਮਾਮਲੇ ਵਿਚ ਮੱਦਦ ਲਈ ਵਚਨਬੱਧ ਹੈ।

ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਸੈਕਸ਼ਨ-੮੭ ਅਧੀਨ ਆਉਂਦੇ ਕਈ

ਗੁਰਦੁਆਰਿਆਂ ਜਿਨ੍ਹਾਂ ਦੀ ਆਮਦਨ ਸਾਲਾਨਾ ੩੫ ਲੱਖ ਤੋਂ ਜ਼ਿਆਦਾ ਹੈ, ਨੂੰ ਸੈਕਸ਼ਨ-੮੫ ਅਧੀਨ ਸਿੱਧੇ ਪ੍ਰਬੰਧ ਲਈ ਭਾਰਤ ਸਰਕਾਰ ਪਾਸ ਕੇਸ ਭੇਜਿਆ ਗਿਆ ਹੈ, ਪਰੰਤੂ ਅਜੇ ਤੀਕ ਸਰਕਾਰ ਵੱਲੋਂ ਨੋਟੀਫਿਕੇਸ਼ਨ ਨਹੀਂ ਕੀਤਾ ਗਿਆ। ਉਨ੍ਹਾਂ ਕਿਹਾ ਕਿ ਭਾਰਤ ਸਰਕਾਰ ਨੂੰ ਇਹ ਮਾਮਲਾ ਸੰਜੀਦਗੀ ਨਾਲ ਲੈਣਾ ਚਾਹੀਦਾ ਹੈ ਅਤੇ ਇਹ ਗੁਰਦੁਆਰਾ ਸਾਹਿਬ ਸੈਕਸ਼ਨ-੮੫ ਅਧੀਨ ਕਰਨ ਲਈ ਨੋਟੀਫਿਕੇਸ਼ਨ ਜਾਰੀ ਕਰਨਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਇਸ ਮਾਮਲੇ ਵਿਚ ਗ੍ਰਹਿ ਮੰਤਰਾਲੇ ਨਾਲ ਰਾਬਤਾ ਕੀਤਾ ਜਾਵੇਗਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਇਹ ਵੀ ਦੱਸਿਆ ਕਿ ਸਿਕਲੀਗਰ ਸਿੱਖਾਂ ਦੇ ਬੱਚਿਆਂ ਨੂੰ ਕਿੱਤਾਮੁਖੀ ਸਿਖਲਾਈ ਦੇਣ ਲਈ ਇੰਦੌਰ ਵਿਖੇ ਖੋਲੇ ਜਾ ਰਹੇ ਸੈਂਟਰ ਲਈ ੧੦ ਲੱਖ ਰੁਪਏ ਦਿੱਤੇ ਜਾਣਗੇ। ਇੰਦੌਰ ਵਿਖੇ ਹੀ ਗੁਰਮਤਿ ਕੇਂਦਰ ਵੀ ਖੋਲ੍ਹਿਆ ਜਾਵੇਗਾ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਸੰਤ ਗਿਆਨੀ ਮੋਹਨ ਸਿੰਘ ਭਿੰਡਰਕਲਾਂ ਵਾਲਿਆਂ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਉਣ ਦਾ ਵੀ ਫੈਸਲਾ ਕੀਤਾ ਹੈ।

ਬੀਬੀ ਜਗੀਰ ਕੌਰ ਨੇ ਕਿਸਾਨ ਸੰਘਰਸ਼ ਦੌਰਾਨ ੨੬ ਜਨਵਰੀ ਨੂੰ ਕਿਸਾਨਾਂ 'ਤੇ ਕੀਤੇ ਗਏ ਪਰਚੇ ਰੱਦ ਕਰਨ ਦੀ ਮੰਗ ਕਰਦਿਆਂ ਕਿਹਾ ਕਿ ਇਹ ਮੰਦਭਾਗੀ ਗੱਲ ਹੈ ਕਿ ਕੇਂਦਰ ਸਰਕਾਰ ਵੱਲੋਂ ਕਿਸਾਨਾਂ ਦੀ ਗੱਲ ਨਹੀਂ ਸੁਣੀ ਜਾ ਰਹੀ ਅਤੇ ਲਗਾਤਾਰ ਦਬਾਇਆ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ੨੬ ਜਨਵਰੀ ਵਾਲੇ ਦਿਨ ਕੀਤੇ ਪਰਚੇ ਰੱਦ ਕੀਤੇ ਜਾਣ ਅਤੇ ਜਿਹੜੇ ਕਿਸਾਨ ਗ੍ਰਿਫ਼ਤਾਰ ਕੀਤੇ ਗਏ ਹਨ, ਉਨ੍ਹਾਂ ਨੂੰ ਵੀ ਤੁਰੰਤ ਰਿਹਾਅ ਕੀਤਾ ਜਾਵੇ। ਨੌਜੁਆਨ ਲੜਕੀ ਨੌਦੀਪ ਕੌਰ 'ਤੇ ਕੀਤੇ ਗਏ ਪੁਲਿਸ ਤਸ਼ੱਦਦ ਦੀ ਨਿੰਦਾ ਕਰਦਿਆਂ ਬੀਬੀ ਜਗੀਰ ਕੌਰ ਨੇ ਉਸ ਨੂੰ ਇਨਸਾਫ ਦੇਣ ਦੀ ਮੰਗ ਕੀਤੀ। ਦਿੱਲੀ ਵਿਖੇ ਸ਼ਹੀਦ ਹੋਏ ਨਵਦੀਪ ਸਿੰਘ ਸਮੇਤ ਹੋਰ ਕਿਸਾਨ ਜੋ ਸੰਘਰਸ਼ ਦੌਰਾਨ ਚਲਾਣਾ ਕਰ ਗਏ ਹਨ, ਸਬੰਧੀ ਵੀ ਬੀਬੀ ਜਗੀਰ ਕੌਰ ਨੇ ਸੰਵੇਦਨਾ ਪ੍ਰਗਟ ਕੀਤੀ। ਉਨ੍ਹਾਂ ਦੱਸਿਆ ਕਿ ਸਿੱਖ ਪ੍ਰਚਾਰਕ ਗਿਆਨੀ ਅਮਰਜੀਤ ਸਿੰਘ ਗੁਲਸ਼ਨ ਦੇ ਅਕਾਲ ਚਲਾਣਾ ਸਬੰਧੀ ਵੀ ਸ਼ੋਕ ਮਤਾ ਪਾਸ ਕੀਤਾ ਗਿਆ ਹੈ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਅੰਤ੍ਰਿੰਗ ਮੈਂਬਰ ਬਾਬਾ ਚਰਨਜੀਤ ਸਿੰਘ ਜੱਸੋਵਾਲ, ਸ. ਨਵਤੇਜ ਸਿੰਘ ਕਾਉਣੀ, ਸ. ਬਲਦੇਵ ਸਿੰਘ ਚੂੰਘਾਂ, ਸ. ਸਤਵਿੰਦਰ ਸਿੰਘ ਟੌਹੜਾ, ਸ. ਅਜਮੇਰ ਸਿੰਘ ਖੇੜਾ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਭੁਪਿੰਦਰ ਸਿੰਘ ਭਲਵਾਨ, ਸ. ਹਰਭਜਨ ਸਿੰਘ ਮਸਾਣਾਂ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਮਿੱਠੂ ਸਿੰਘ ਕਾਹਨੇਕੇ, ਸ. ਅਮਰੀਕ ਸਿੰਘ ਸ਼ਾਹਪੁਰ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸੁਲੱਖਣ ਸਿੰਘ ਭੰਗਾਲੀ, ਸ. ਤੇਜਿੰਦਰ ਸਿੰਘ ਪੱਡਾ, ਮੈਨੇਜਰ ਸ. ਮੁਖਤਾਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਹਾਜ਼ਰ ਸਨ।

੯ ਫ਼ਰਵਰੀ

# ਗੁਰਦੁਆਰਾ ਗਿਆਨ ਗੋਦੜੀ ਸਬੰਧੀ ਉਤਰਾਖੰਡ ਦੇ ਮੁੱਖ ਮੰਤਰੀ ਨੂੰ ਮਿਲੇਗਾ ਵਫ਼ਦ -ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ੍ਰੀ ਗੁਰੂ ਨਾਨਕ ਦੇਵ ਜੀ ਨਾਲ ਸਬੰਧਤ ਹਰਿ ਕੀ ਪਉੜੀ ਹਰਿਦੁਆਰ ਵਿਖੇ ਇਤਿਹਾਸਕ

ਗੁਰਦੁਆਰਾ ਗਿਆਨੀ ਗੋਦੜੀ ਸਾਹਿਬ ਦੀ ਸਥਾਪਨਾ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਦਾ ਉੱਚ ਪੱਧਰੀ ਵਫ਼ਦ ਜਲਦ ਹੀ ਉਤਰਾਖੰਡ ਦੇ ਮੁੱਖ ਮੰਤਰੀ ਸ੍ਰੀ ਤ੍ਰਿਵੇਂਦਰ ਸਿੰਘ ਰਾਵਤ ਨੂੰ ਮਿਲੇਗਾ। ਇਹ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਗੁਰਦੁਆਰਾ ਸਾਹਿਬ ਨੂੰ ਲੈ ਕੇ ਬਣੀ ਸਬ-ਕਮੇਟੀ ਦੀ ਇਕੱਤਰਤਾ ਮਗਰੋਂ ਕੀਤਾ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਹਰਿਦੁਆਰ ਫੇਰੀ ਦੀ ਯਾਦ ਵਿਚ ਗੁਰਦੁਆਰਾ ਗਿਆਨ ਗੋਦੜੀ ਸਾਹਿਬ ਨਾਲ ਸੰਗਤਾਂ ਦੀਆਂ ਭਾਵਨਾਵਾਂ ਜੁੜੀਆਂ ਹੋਈਆਂ ਹਨ। ਇਸ ਦੀ ਮੁੜ ਸਥਾਪਨਾ ਲਈ ਸ਼੍ਰੋਮਣੀ ਕਮੇਟੀ ਵੱਲੋਂ ਯਤਨ ਜਾਰੀ ਹਨ। ਇਸ ਤਹਿਤ ਹੀ ਉਤਰਾਖੰਡ ਦੇ ਮੁੱਖ ਮੰਤਰੀ ਨਾਲ ਸ਼੍ਰੋਮਣੀ ਕਮੇਟੀ ਦੇ ਵਫ਼ਦ ਵੱਲੋਂ ਮੁਲਾਕਾਤ ਕੀਤੀ ਜਾਵੇਗੀ। ਉਨ੍ਹਾਂ ਦੱਸਿਆ ਕਿ ਇਸ ਵਫ਼ਦ ਵਿਚ ਉਹ ਖ਼ੁਦ (ਬੀਬੀ ਜਗੀਰ ਕੌਰ) ਵੀ ਸ਼ਾਮਲ ਹੋਣਗੇ ਅਤੇ ਇਸ ਤੋਂ ਇਲਾਵਾ ਦਿੱਲੀ ਕਮੇਟੀ ਦੇ ਪ੍ਰਧਾਨ ਸਮੇਤ ਸਿੱਖ ਸੰਪ੍ਰਦਾਵਾਂ ਦੇ ਆਗੂ ਵੀ ਇਸ ਦਾ ਹਿੱਸਾ ਹੋਣਗੇ। ਬੀਬੀ ਜਗੀਰ ਕੌਰ ਨੇ ਕਿਹਾ ਕਿ ਮੁੱਖ ਮੰਤਰੀ ਨਾਲ ਗੱਲਬਾਤ ਸਬੰਧੀ ਸਮਾਂ ਲੈਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਪੱਤਰ ਲਿਖਿਆ ਜਾ ਰਿਹਾ ਹੈ। ਇਸ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਕਾਂਸ਼ੀਪੁਰ ਤੋਂ ਮੈਂਬਰ ਸ. ਹਰਭਜਨ ਸਿੰਘ ਚੀਮਾ ਨੂੰ ਵੀ ਮੁੱਖ ਮੰਤਰੀ ਤੋਂ ਸਮਾਂ ਪ੍ਰਾਪਤ ਕਰਨ ਲਈ ਕਿਹਾ ਗਿਆ ਹੈ, ਤਾਂ ਜੋ ਅਗਲੀ ਕਾਰਵਾਈ ਜਲਦ ਸੰਭਵ ਹੋ ਸਕੇ।

ਗੁਰਦੁਆਰਾ ਗਿਆਨ ਗੋਦੜੀ ਸਬੰਧੀ ਹੋਈ ਇਕੱਤਰਤਾ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਉਦਾਸੀ ਸੰਪ੍ਰਦਾ ਵੱਲੋਂ ਬਾਬਾ ਗਿਆਨ ਦੇਵ ਸਿੰਘ, ਬਾਬਾ ਜਗਜੀਤ ਸਿੰਘ ਲੋਪੋਂ ਨਿਰਮਲੇ ਸੰਪ੍ਰਦਾ, ਅੰਤ੍ਰਿੰਗ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਮੈਂਬਰ ਸ. ਬਲਦੇਵ ਸਿੰਘ ਚੂੰਘਾਂ, ਦਿੱਲੀ ਕਮੇਟੀ ਦੇ ਪ੍ਰਤੀਨਿਧ ਸ. ਜਤਿੰਦਰਪਾਲ ਸਿੰਘ, ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਸਕੱਤਰ ਸ. ਦਿਲਜੀਤ ਸਿੰਘ ਬੇਦੀ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ।

੮ ਫ਼ਰਵਰੀ

# ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਲੜਕੀਆਂ ਲਈ ਡਾਇਰੈਕਟੋਰੇਟ ਖੇਡਾਂ ਸਥਾਪਤ

## ਨੌਜੁਆਨੀ ਨੂੰ ਖੇਡਾਂ ਵੱਲ ਪ੍ਰੇਰਿਤ ਕਰਨ ਲਈ ਸ਼੍ਰੋਮਣੀ ਕਮੇਟੀ ਵਚਨਬੱਧ- ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਲੜਕੀਆਂ ਨੂੰ ਖੇਡਾਂ ਵੱਲ ਹੋਰ ਉਤਸ਼ਾਹਤ ਕਰਨ ਲਈ ਇੱਕ ਅਹਿਮ ਫੈਸਲਾ ਲੈਂਦਿਆਂ ਵੱਖਰਾ ਡਾਇਰੈਕਟੋਰੇਟ ਸਥਾਪਤ ਕੀਤਾ ਹੈ। ਲੜਕੀਆਂ ਲਈ ਬਣਾਏ ਗਏ ਇਸ ਡਾਇਰੈਕਟੋਰੇਟ ਖੇਡਾਂ ਦੇ ਡਾਇਰੈਕਟਰ ਹਾਕੀ ਉਲੰਪੀਅਨ ਬੀਬੀ ਰਾਜਬੀਰ ਕੌਰ ਅਰਜੁਨਾ ਐਵਾਰਡੀ ਸਾਬਕਾ ਕਪਤਾਨ ਭਾਰਤੀ ਹਾਕੀ ਟੀਮ ਅਤੇ ਡਿਪਟੀ ਡਾਇਰੈਕਟਰ ਬੀਬੀ ਸੁਰਜੀਤ ਕੌਰ ਹਾਕੀ ਉਲੰਪੀਅਨ ਨੂੰ ਲਗਾਇਆ ਗਿਆ ਹੈ। ਇਸ ਦੇ ਨਾਲ ਹੀ ਇੱਕ ਸਲਾਹਕਾਰ ਕਮੇਟੀ ਵੀ ਬਣਾਈ ਗਈ ਹੈ, ਜਿਸ ਵਿਚ ਖੇਡਾਂ ਦੇ ਖੇਤਰ ਵਿਚ ਵੱਡੀਆਂ ਪ੍ਰਾਪਤੀਆਂ ਕਰਨ ਵਾਲੀਆਂ ਬੀਬੀਆਂ ਸ਼ਾਮਲ ਕੀਤੀਆਂ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਡਾਇਰੈਕਟਰ ਤੇ ਡਿਪਟੀ ਡਾਇਰੈਕਟਰ ਤੋਂ ਇਲਾਵਾ ਸਲਾਹਕਾਰ ਕਮੇਟੀ ਵਿਚ ਮੁੱਖ ਸਲਾਹਕਾਰ ਦੀ ਸੇਵਾ ਹਾਕੀ

ਉਲੰਪੀਅਨ ਪ੍ਰਿੰ. ਰੂਪਾ ਸੈਣੀ ਗੋਲਡ ਮੈਡਲਿਸਟ ਨੂੰ ਦਿੱਤੀ ਗਈ ਹੈ, ਜਦਕਿ ਸਲਾਹਕਾਰ ਕਮੇਟੀ ਦੇ ਬਾਕੀ ਮੈਂਬਰਾਂ ਵਿਚ ਨੈਸ਼ਨਲ ਬਾਸਕਿਟ ਬਾਲ ਖਿਡਾਰਨ ਬੀਬੀ ਹਰਪ੍ਰੀਤ ਕੌਰ ਬਰਨਾਲਾ, ਕੌਮਾਂਤਰੀ ਬਾਸਕਿਟ ਬਾਲ ਖਿਡਾਰਨ ਸ੍ਰੀਮਤੀ ਸੁਮਿਤੀ ਸੇਵਾਮੁਕਤ ਪ੍ਰਿੰਸੀਪਲ, ਸਾਬਕਾ ਕ੍ਰਿਕਟਰ ਸ੍ਰੀਮਤੀ ਪੂਨਮ ਅਰੋੜਾ, ਬੀਬੀ ਪਰਮਿੰਦਰ ਕੌਰ ਪੰਨੂ ਅਤੇ ਬੀਬੀ ਰਾਜਿੰਦਰ ਕੌਰ ਨੈਸ਼ਨਲ ਹਾਕੀ ਖਿਡਾਰਨ ਨੂੰ ਸ਼ਾਮਲ ਕੀਤਾ ਹੈ। ਉਨ੍ਹਾਂ ਦੱਸਿਆ ਕਿ ਇਸ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਵੱਲੋਂ ਸਪੋਰਟਸ ਵਿਭਾਗ ਅਧੀਨ ਤਿੰਨ ਹਾਕੀ ਅਕੈਡਮੀਆਂ ਚਲਾਈਆਂ ਜਾ ਰਹੀਆਂ ਹਨ ਅਤੇ ਸਕੂਲਾਂ/ਕਾਲਜਾਂ ਅੰਦਰ ਵੱਖ-ਵੱਖ ਖੇਡਾਂ ਨੂੰ ਵੀ ਵਿਸ਼ੇਸ਼ ਤਵੱਜੋਂ ਦਿੱਤੀ ਜਾ ਰਹੀ ਹੈ। ਇਸ ਵਿਚ ਵਾਧਾ ਕਰਦਿਆਂ ਹੀ ਲੜਕੀਆਂ ਲਈ ਡਾਇਰੈਕਟੋਰੇਟ ਖੇਡਾਂ ਸਥਾਪਤ ਕੀਤਾ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਲੜਕੀਆਂ ਨੂੰ ਖੇਡਾਂ ਲਈ ਬਿਹਤਰ ਮੌਕੇ ਮੁਹੱਈਆ ਕਰਵਾਏ ਜਾਣਗੇ। ਉਨ੍ਹਾਂ ਕਿਹਾ ਕਿ ਖੁਸ਼ੀ ਦੀ ਗੱਲ ਹੈ ਕਿ ਪਿਛਲੇ ਦਿਨੀਂ ਹੀ ਹਾਕੀ ਇੰਡੀਆ ਵੱਲੋਂ ਸ਼੍ਰੋਮਣੀ ਕਮੇਟੀ ਦੀਆਂ ਅਕੈਡਮੀਆਂ ਨੂੰ ਮਾਨਤਾ ਮਿਲੀ ਹੈ। ਬੀਬੀ ਜਗੀਰ ਕੌਰ ਨੇ ਆਖਿਆ ਕਿ ਸ਼੍ਰੋਮਣੀ ਕਮੇਟੀ ਦੇ ਸਕੂਲਾਂ ਕਾਲਜਾਂ ਅੰਦਰ ਪੜ੍ਹਨ ਵਾਲੇ ਵਿਦਿਆਰਥੀਆਂ ਵਿੱਚੋਂ ਚੰਗੇ ਖਿਡਾਰੀਆਂ ਨੂੰ ਚੁਣ ਕੇ ਵੱਖ-ਵੱਖ ਖੇਡਾਂ ਲਈ ਅੱਗੇ ਵਧਣ ਲਈ ਪ੍ਰੇਰਿਆ ਜਾਵੇਗਾ ਤੇ ਬਿਹਤਰ ਕਾਰਗੁਜਾਰੀ ਲਈ ਖੇਡ ਸਹੂਲਤਾਂ ਦਿੱਤੀਆਂ ਜਾਣਗੀਆਂ। ਇਸੇ ਦੌਰਾਨ ਬੀਬੀ ਜਗੀਰ ਕੌਰ ਨੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਬਾਬਾ ਅਜੈ ਸਿੰਘ ਖਾਲਸਾ ਕਾਲਜ ਗੁਰਦਾਸ ਨੰਗਲ (ਗੁਰਦਾਸਪੁਰ) ਦੀ ਹੋਣਹਾਰ ਹਾਕੀ ਖਿਡਾਰਨ ਬਲਜਿੰਦਰ ਕੌਰ ਨੂੰ ੨੧ ਹਜ਼ਾਰ ਰੁਪਏ ਦਾ ਚੈੱਕ ਦੇ ਕੇ ਸਨਮਾਨਿਤ ਕੀਤਾ। ਬਲਜਿੰਦਰ ਕੌਰ ਬੀਤੇ ਸਾਲ ਹਾਕੀ ਦੇ ਇੰਡੀਆ ਕੈਂਪ ਲਈ ਚੁਣੀ ਗਈ ਸੀ। ਇਸ ਤੋਂ ਇਲਾਵਾ ਉਸ ਨੇ ਕਈ ਹੋਰ ਖੇਡ ਪ੍ਰਾਪਤੀਆਂ ਵੀ ਕੀਤੀਆਂ ਹਨ। ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਮ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਓਐਸਡੀ ਡਾ. ਸੁਖਬੀਰ ਸਿੰਘ, ਪ੍ਰਿੰ. ਡਾ. ਗੁਰਜੀਤ ਸਿੰਘ, ਡਾ. ਚਰਨਜੀਤ ਸਿੰਘ, ਪ੍ਰੋ. ਹਰਜੀਤ ਕੌਰ, ਪ੍ਰੋ. ਅਜੈਪਾਲ ਸਿੰਘ, ਡਾ. ਗੁਰਬੀਰ ਸਿੰਘ, ਪ੍ਰੋ. ਕਮਲਜੀਤ ਕੌਰ ਆਦਿ ਮੌਜੂਦ ਸਨ। ੪ ਫਰਵਰੀ

# ਪ੍ਰੋ. ਅਵਤਾਰ ਸਿੰਘ ਨਾਜ਼ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ 'ਚ ਲੱਗੇਗੀ -ਬੀਬੀ ਜਗੀਰ ਕੌਰ

ਅੰਮ੍ਰਿਤਸਰ- ਰਾਗੀ ਜਥਿਆਂ ਨੂੰ ੪੦ ਸਾਲ ਦੇ ਕਰੀਬ ਕੀਰਤਨ ਸਿਖਲਾਈ ਦੇਣ ਵਾਲੇ ਪ੍ਰੋ. ਅਵਤਾਰ ਸਿੰਘ ਨਾਜ਼ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਈ ਜਾਵੇਗੀ। ਇਹ ਐਲਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਰਾਗੀ ਜਥਿਆਂ ਨਾਲ ਇਥੇ ਕੀਤੀ ਗਈ ਇਕੱਤਰਤਾ ਦੌਰਾਨ ਰਾਗੀ ਸਿੰਘਾਂ ਦੀ ਮੰਗ 'ਤੇ ਕੀਤਾ। ਪ੍ਰੋ. ਨਾਜ਼ ਧਰਮ ਪ੍ਰਚਾਰ ਕਮੇਟੀ, ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠ ਸ੍ਰੀ ਅੰਮ੍ਰਿਤਸਰ ਵਿਖੇ ਚੱਲਦੇ ਸ਼ਹੀਦ ਸਿੱਖ ਮਿਸ਼ਨਰੀ ਕਾਲਜ ਅੰਦਰ ਰਾਗੀ ਜਥਿਆਂ ਨੂੰ ਕੀਰਤਨ ਸਿਖਲਾਈ ਦਿੰਦੇ ਰਹੇ ਹਨ। ਉਨ੍ਹਾਂ ਪਾਸੋਂ ਕੌਮ ਦੇ ਪ੍ਰਸਿੱਧ ਰਾਗੀ ਭਾਈ ਹਰਜਿੰਦਰ ਸਿੰਘ ਸ੍ਰੀਨਗਰ, ਭਾਈ ਰਵਿੰਦਰ ਸਿੰਘ, ਪਦਮ ਸ੍ਰੀ ਭਾਈ ਨਿਰਮਲ ਸਿੰਘ ਖਾਲਸਾ ਸਮੇਤ ਵੱਡੀ ਗਿਣਤੀ ਕੀਰਤਨੀ ਜਥਿਆਂ ਨੇ ਸਿਖਲਾਈ ਪ੍ਰਾਪਤ ਕੀਤੀ ਹੈ।

ਇਕੱਤਰਤਾ ਦੌਰਾਨ ਬੀਬੀ ਜਗੀਰ ਕੌਰ ਨੇ ਰਾਗੀ ਜਥਿਆਂ ਨਾਲ ਸ਼ਤਾਬਦੀਆਂ ਸਬੰਧੀ ਵਿਚਾਰ ਵਟਾਂਦਰਾ ਕੀਤਾ ਅਤੇ ਰਾਗੀ ਜਥਿਆਂ ਦੀਆਂ ਮੁਸ਼ਕਲਾਂ ਵੀ ਸੁਣੀਆਂ। ਬੀਬੀ ਜਗੀਰ ਕੌਰ ਨੇ ਦੱਸਿਆ

ਕਿ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ੪੦੦ ਸਾਲਾ ਪ੍ਰਕਾਸ਼ ਗੁਰਪੁਰਬ ਸਬੰਧੀ ਸ਼੍ਰੋਮਣੀ ਕਮੇਟੀ ਵੱਲੋਂ ਵੱਖ-ਵੱਖ ਥਾਵਾਂ 'ਤੇ ਗੁਰਮਤਿ ਸਮਾਗਮ ਕੀਤੇ ਜਾਣਗੇ। ਇਨ੍ਹਾਂ ਸਮਾਗਮਾਂ ਸਮੇਂ ਰਾਗੀ ਜਥਿਆਂ ਦੀਆਂ ਸੇਵਾਵਾਂ ਅਹਿਮ ਹਨ। ਉਨ੍ਹਾਂ ਕਿਹਾ ਕਿ ਸ੍ਰੀ ਅੰਮ੍ਰਿਤਸਰ ਤੋਂ ਇਲਾਵਾ ਸ੍ਰੀ ਅਨੰਦਪੁਰ ਸਾਹਿਬ, ਤਲਵੰਡੀ ਸਾਬੋ, ਬਾਬਾ ਬਕਾਲਾ ਸਾਹਿਬ, ਧਮਧਾਨ ਸਾਹਿਬ ਸਮੇਤ ਦੇਸ਼ ਅੰਦਰ ਕਈ ਥਾਵਾਂ 'ਤੇ ਗੁਰਮਤਿ ਸਮਾਗਮ ਹੋਣਗੇ। ਇਸ ਤੋਂ ਇਲਾਵਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦੀ ਸਾਕੇ ਦੀ ਸ਼ਤਾਬਦੀ ਵੀ ਮਨਾਈ ਜਾ ਰਹੀ ਹੈ। ਸਾਰੇ ਸਮਾਗਮਾਂ ਦੀਆਂ ਤਿਆਰੀਆਂ ਜਾਰੀ ਹਨ। ਉਨ੍ਹਾਂ ਕਿਹਾ ਕਿ ਸੰਗਤ ਉੱਪਰ ਗੁਰਬਾਣੀ ਕੀਰਤਨ ਦਾ ਪ੍ਰਭਾਵ ਅਮਿੱਟ ਹੈ, ਇਸ ਲਈ ਸ਼ਤਾਬਦੀਆਂ ਦੌਰਾਨ ਰਾਗੀ ਜਥਿਆਂ ਨੂੰ ਵੱਖ-ਵੱਖ ਥਾਵਾਂ 'ਤੇ ਭੇਜਿਆ ਜਾਵੇਗਾ। ਇਸੇ ਦੌਰਾਨ ਰਾਗੀ ਜਥਿਆਂ ਨੇ ਸ਼ਤਾਬਦੀਆਂ ਦੌਰਾਨ ਹਰ ਤਰ੍ਹਾਂ ਦਾ ਸਹਿਯੋਗ ਦੇਣ ਦੀ ਵਚਨਬੱਧਤਾ ਦਾ ਪ੍ਰਗਟਾਵਾ ਕੀਤਾ ਅਤੇ ਆਪਣੀਆਂ ਮੰਗਾਂ 'ਤੇ ਗੌਰ ਕਰਨ ਲਈ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਦਾ ਧੰਨਵਾਦ ਕੀਤਾ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਅੰਤ੍ਰਿੰਗ ਕਮੇਟੀ ਮੈਂਬਰ ਬਾਬਾ ਚਰਨਜੀਤ ਸਿੰਘ ਜੱਸੋਵਾਲ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਜਰਨੈਲ ਸਿੰਘ ਡੋਗਰਾਂਵਾਲਾ, ਮੈਨੇਜਰ ਸ. ਮੁਖਤਾਰ ਸਿੰਘ ਚੀਮਾ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਹਜ਼ੂਰੀ ਰਾਗੀ ਭਾਈ ਰਵਿੰਦਰ ਸਿੰਘ, ਭਾਈ ਉਂਕਾਰ ਸਿੰਘ, ਭਾਈ ਕਰਨੈਲ ਸਿੰਘ, ਭਾਈ ਸ਼ੌਕੀਨ ਸਿੰਘ, ਭਾਈ ਜਗਤਾਰ ਸਿੰਘ, ਭਾਈ ਸਤਿੰਦਰਬੀਰ ਸਿੰਘ ਅਤੇ ਹੋਰ ਰਾਗੀ ਸਿੰਘ ਹਾਜ਼ਰ ਸਨ। ੧੧ ਫ਼ਰਵਰੀ

# 400 ਸਾਲਾ ਪ੍ਰਕਾਸ਼ ਪੁਰਬ ਮੌਕੇ ਸੋਨੇ ਤੇ ਚਾਂਦੀ ਦੇ ਸਿੱਕੇ ਤਿਆਰ ਕੀਤੇ ਜਾਣਗੇ- ਬੀਬੀ ਜਗੀਰ ਕੌਰ

## ਸ਼ਤਾਬਦੀ ਸਬੰਧੀ ਪਹਿਲਾ ਸੈਮੀਨਾਰ ਤ੍ਰੈ-ਸ਼ਤਾਬਦੀ ਗੁਰੂ ਗੋਬਿੰਦ ਸਿੰਘ ਖ਼ਾਲਸਾ ਕਾਲਜ ਵਿਖੇ ਆਯੋਜਤ

ਅੰਮ੍ਰਿਤਸਰ- ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ੪੦੦ ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੋਨੇ ਅਤੇ ਚਾਂਦੀ ਦੇ ਯਾਦਗਾਰੀ ਸਿੱਕੇ ਤਿਆਰ ਕਰਵਾਏ ਜਾਣਗੇ, ਤਾਂ ਜੋ ਇਸ ਇਤਿਹਾਸਕ ਸ਼ਤਾਬਦੀ ਦਿਹਾੜੇ ਦੀ ਯਾਦ ਸੰਗਤਾਂ ਚਿਰਾਂ ਤੱਕ ਸੰਭਾਲ ਕੇ ਰੱਖ ਸਕਣ। ਇਹ ਐਲਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ੪੦੦ ਸਾਲਾ ਪ੍ਰਕਾਸ਼ ਪੁਰਬ ਸਬੰਧੀ ਆਰੰਭ ਕੀਤੀ ਗਈ ਸੈਮੀਨਾਰਾਂ ਦੀ ਲੜੀ ਤਹਿਤ ਇਥੇ ਤ੍ਰੈ-ਸ਼ਤਾਬਦੀ ਗੁਰੂ ਗੋਬਿੰਦ ਸਿੰਘ ਖ਼ਾਲਸਾ ਕਾਲਜ ਵਿਖੇ ਕਰਵਾਏ ਗਏ ਪਹਿਲੇ ਸੈਮੀਨਾਰ 'ਚ ਸ਼ਮੂਲੀਅਤ ਕਰਨ ਸਮੇਂ ਕੀਤਾ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹਜ਼ੂਰੀ ਅੰਦਰ ਸੰਗਤੀ ਰੂਪ ਵਿਚ ਹੋਏ ਸੈਮੀਨਾਰ ਦੌਰਾਨ ਸੰਬੋਧਨ ਕਰਦਿਆਂ ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼ਤਾਬਦੀ ਨੂੰ ਸਮਰਪਿਤ ਦੇਸ਼ ਅੰਦਰ ਵੱਖ-ਵੱਖ ੧੦ ਸੈਮੀਨਾਰ ਕਰਵਾਏ ਜਾਣਗੇ ਅਤੇ ਇਨ੍ਹਾਂ ਸੈਮੀਨਾਰਾਂ ਦੌਰਾਨ ਪੜ੍ਹੇ ਗਏ ਪਰਚਿਆਂ ਵਿੱਚੋਂ ਚੋਣਵਿਆਂ ਨੂੰ ਕਿਤਾਬੀ ਰੂਪ ਵਿਚ ਸੰਗ੍ਰਹਿਤ ਕੀਤਾ ਜਾਵੇਗਾ। ਉਨ੍ਹਾਂ ਕਿਹਾ ਕਿ ਨੌਵੇਂ ਪਾਤਸ਼ਾਹ ਦਾ ਜੀਵਨ ਇਤਿਹਾਸ ਸਿੱਖਾਂ ਦੇ ਨਾਲ-ਨਾਲ ਪੂਰੇ ਦੇਸ਼ ਵਾਸੀਆਂ ਅਤੇ ਦੁਨੀਆਂ ਭਰ ਵਿਚ ਵੱਸਦੇ ਲੋਕਾਂ ਲਈ ਪ੍ਰੇਰਣਾ ਸਰੋਤ ਹੈ। ਗੁਰੂ ਸਾਹਿਬ ਦੀ ਕੁਰਬਾਨੀ ਨੇ ਦੇਸ਼ ਦੇ ਸੱਭਿਆਚਾਰ ਨੂੰ ਜ਼ਿੰਦਾ ਰੱਖਣ ਲਈ ਉਘੜਵੀਂ ਮਿਸਾਲ ਕਾਇਮ ਕੀਤੀ ਅਤੇ ਇਸ ਗੱਲ ਨੂੰ ਸਥਾਪਤ ਕੀਤਾ ਕਿ ਕਿਸੇ ਦਾ ਵੀ ਧਰਮ ਜ਼ਬਰੀ ਤਬਦੀਲ ਕਰਨਾ ਇਕ ਵੱਡਾ ਗੁਨਾਹ

ਹੈ। ਉਨ੍ਹਾਂ ਦੇਸ਼ ਦੁਨੀਆਂ ਦੀ ਸੰਗਤ ਨੂੰ ਅਪੀਲ ਕੀਤੀ ਕਿ ਗੁਰੂ ਸਾਹਿਬ ਜੀ ਦੇ ੪੦੦ ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਆਪਣੇ ਬੱਚਿਆਂ ਨੂੰ ਸਿੱਖ ਧਰਮ ਇਤਿਹਾਸ ਨਾਲ ਜੋੜਨ ਲਈ ਵੱਧ ਤੋਂ ਵੱਧ ਯਤਨ ਕੀਤੇ ਜਾਣ।

ਸੈਮੀਨਾਰ ਦੌਰਾਨ ਮੁੱਖ ਭਾਸ਼ਣ ਪੇਸ਼ ਕਰਦਿਆਂ ਪ੍ਰੋ. ਕਿਰਪਾਲ ਸਿੰਘ ਬਡੂੰਗਰ ਨੇ ਕਿਹਾ ਕਿ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੀ ਸ਼ਹਾਦਤ ਧਰਮ ਦੀਆਂ ਕਦਰਾਂ-ਕੀਮਤਾਂ ਨੂੰ ਜੀਵਤ ਰੱਖਣ ਲਈ ਵੱਡੇ ਮਹੱਤਵ ਵਾਲੀ ਹੈ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਜੀ ਦੇ ਜੀਵਨ ਅਤੇ ਉਨ੍ਹਾਂ ਦੀ ਪਾਵਨ ਗੁਰਬਾਣੀ ਤੋਂ ਸੰਸਾਰ ਦੇ ਲੋਕਾਂ ਨੂੰ ਬੇਹਤਰ ਜੀਵਨ ਜਿਊਣ ਦੀ ਜੁਗਤ ਸਮਝ ਆਉਂਦੀ ਹੈ। ਉਨ੍ਹਾਂ ਕਿਹਾ ਕਿ ਗੁਰਬਾਣੀ ਅੰਦਰ ਸੰਸਾਰ ਦੀ ਹਰ ਛੋਟੀ ਵੱਡੀ ਸਮੱਸਿਆਂ ਦਾ ਹੱਲ ਮੌਜੂਦ ਹੈ, ਸਿਰਫ਼ ਇਸ ਨੂੰ ਸਮਝਣ ਅਤੇ ਵਿਚਾਰਨ ਦੀ ਲੋੜ ਹੈ।

ਇਸ ਮੌਕੇ ਗੁਰੂ ਸਾਹਿਬ ਜੀ ਦੀ ਵਿਚਾਰਧਾਰਾ ਸਬੰਧੀ ਆਪਣਾ ਪਰਚਾ ਪੜ੍ਹਦਿਆਂ ਡਾ. ਧਰਮ ਸਿੰਘ ਨੇ ਕਿਹਾ ਕਿ ਗੁਰੂ ਸਾਹਿਬ ਦੀ ਬਾਣੀ ਬ੍ਰਹਿਮੰਡੀ ਸਰੋਕਾਰਾਂ ਨੂੰ ਆਪਣੇ ਕਲਾਵੇ ਵਿਚ ਲੈਂਦੀ ਹੈ ਅਤੇ ਜੀਓ ਅਤੇ ਜੀਣ ਦਿਉ ਦੇ ਵਿਚਾਰ ਨੂੰ ਪ੍ਰਸਤੁਤ ਕਰਦੀ ਹੈ। ਨਾ ਡਰਨਾ ਅਤੇ ਨਾ ਹੀ ਡਰਾਉਣਾ ਦਾ ਵਿਚਾਰ ਗੁਰੂ ਸਾਹਿਬ ਜੀ ਦੀ ਬਾਣੀ ਦਾ ਹਾਸਲ ਹੈ। ਇਸ ਤੋਂ ਇਲਾਵਾ ਡਾਇਰੈਕਟਰ ਸਿੱਖਿਆ ਡਾ. ਤੇਜਿੰਦਰ ਕੌਰ ਧਾਲੀਵਾਲ, ਪ੍ਰੋ. ਰਵਿੰਦਰ ਕੌਰ ਅਤੇ ਭਾਈ ਮਨਜੋਧ ਸਿੰਘ ਨੇ ਵੀ ਆਪਣੇ ਪਰਚੇ ਪੇਸ਼ ਕੀਤੇ। ਇਸ ਤੋਂ ਪਹਿਲਾਂ ਆਰੰਭਤਾ ਸਮੇਂ ਕਾਲਜ ਦੇ ਪ੍ਰਿੰਸੀਪਲ ਡਾ. ਗਗਨਦੀਪ ਸਿੰਘ ਨੇ ਆਈਆਂ ਸ਼ਖ਼ਸੀਅਤਾਂ ਦਾ ਸਵਾਗਤ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਨਮਾਨਿਤ ਵੀ ਕੀਤਾ ਗਿਆ।

ਸੈਮੀਨਾਰ ਸਮੇਂ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਜਿੰਦਰ ਸਿੰਘ ਮਹਿਤਾ, ਸ. ਗੁਰਮੀਤ ਸਿੰਘ ਬੂਹ, ਸ. ਹਰਜਾਪ ਸਿੰਘ ਸੁਲਤਾਨਵਿੰਡ, ਭਾਈ ਅਜਾਇਬ ਸਿੰਘ ਅਭਿਆਸੀ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਕਿਰਨਜੋਤ ਕੌਰ, ਸ. ਗੁਰਪ੍ਰੀਤ ਸਿੰਘ ਝੱਬਰ, ਡਾ. ਤੇਜਿੰਦਰ ਕੌਰ ਧਾਲੀਵਾਲ ਡਾਇਰੈਕਟਰ, ਸ. ਸਿਮਰਜੀਤ ਸਿੰਘ ਮੀਤ ਸਕੱਤਰ, ਪ੍ਰਿੰਸੀ: ਡਾ. ਗਗਨਦੀਪ ਸਿੰਘ, ਡਾ. ਸੁਖਬੀਰ ਸਿੰਘ ਓਐਸਡੀ, ਡਾ. ਗੁਰਤੇਜ ਸਿੰਘ ਠੀਕਰੀਵਾਲਾ, ਸ. ਭਗਵੰਤ ਸਿੰਘ ਧੰਗੇੜਾ, ਸ. ਵਰਿੰਦਰ ਸਿੰਘ ਠਰੂ, ਸ. ਗੁਰਪ੍ਰੀਤ ਸਿੰਘ ਵਧੀਕ ਮੈਨੇਜਰ ਆਦਿ ਮਜੂਦ ਸਨ।

੧੩ ਫਰਵਰੀ

# ਬਾਬਾ ਬਕਾਲਾ ਸਾਹਿਬ ਵਿਖੇ ਨੌਵੇਂ ਪਾਤਸ਼ਾਹ ਦੇ ਅਸਥਾਨ 'ਤੇ ਪਾਠ ਬੋਧ ਸਮਾਗਮ ਦੀ ਆਰੰਭਤਾ

## ਗੁਰਬਾਣੀ ਦੇ ਮੂਲ ਸਿਧਾਂਤ ਨਾਲ ਜੁੜਨਾ ਸਮੇਂ ਦੀ ਲੋੜ -ਬੀਬੀ ਜਗੀਰ ਕੌਰ

ਬਾਬਾ ਬਕਾਲਾ ਸਾਹਿਬ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ੪੦੦ ਸਾਲਾ ਪ੍ਰਕਾਸ਼ ਪੁਰਬ ਸ਼ਤਾਬਦੀ ਨੂੰ ਸਮਰਪਿਤ ਗੁਰਦੁਆਰਾ ਪਾਤਸ਼ਾਹੀ ਨੌਵੀਂ ਬਾਬਾ ਬਕਾਲਾ ਸਾਹਿਬ ਵਿਖੇ ਇਕ ਮਹੀਨਾ ਚੱਲਣ ਵਾਲੇ ਗੁਰਬਾਣੀ ਪਾਠ ਬੋਧ ਸਮਾਗਮ ਦੀ ਆਰੰਭਤਾ ਧਾਰਮਿਕ ਰਵਾਇਤਾਂ ਅਨੁਸਾਰ ਹੋਈ। ਪਾਠ ਬੋਧ ਸਮਾਗਮ ਦੀ ਸ਼ੁਰੂਆਤ ਸਮੇਂ ਅਰਦਾਸ ਕੀਤੀ ਗਈ, ਜਿਸ ਉਪਰੰਤ ਸਜਾਏ ਗਏ ਗੁਰਮਤਿ ਸਮਾਗਮ ਨੂੰ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਕਿਹਾ ਕਿ ੪੦੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਸ਼੍ਰੋਮਣੀ ਕਮੇਟੀ ਵੱਲੋਂ ਉਲੀਕੇ ਧਾਰਮਕ

ਸਮਾਗਮ ਵੱਡੇ ਪੱਧਰ 'ਤੇ ਮਨਾਏ ਜਾਣਗੇ। ਇਨ੍ਹਾਂ ਵਿਚ ਗੁਰਮਤਿ ਸਮਾਗਮ, ਨਗਰ ਕੀਰਤਨ, ਸੈਮੀਨਾਰ, ਪਾਠ ਬੋਧ ਸਮਾਗਮ, ਸਕੂਲਾਂ ਕਾਲਜਾਂ ਅੰਦਰ ਸਮਾਗਮ, ਗੁਰਮਤਿ ਮੁਕਾਬਲੇ, ਕਵੀ ਦਰਬਾਰ, ਨਾਟਕ ਆਦਿ ਵਿਸ਼ੇਸ਼ ਹੋਣਗੇ। ਬੀਬੀ ਜਗੀਰ ਕੌਰ ਨੇ ਕਿਹਾ ਕਿ ਗੁਰਬਾਣੀ ਦੇ ਮੂਲ ਸਿਧਾਂਤ ਨਾਲ ਜੁੜਨਾ ਅੱਜ ਸਮੇਂ ਦੀ ਵੱਡੀ ਲੋੜ, ਜਿਸ ਦੇ ਮੱਦੇਨਜ਼ਰ ਗੁਰਬਾਣੀ ਦੀ ਸੰਥਿਆ ਲਈ ਪਾਠ ਬੋਧ ਸਮਾਗਮ ਆਯੋਜਤ ਕੀਤੇ ਗਏ ਹਨ। ਬੀਬੀ ਜਗੀਰ ਕੌਰ ਨੇ ਕਿਹਾ ਕਿ ੪੦੦ ਸਾਲਾ ਨੂੰ ਸਮਰਪਿਤ ਪਹਿਲਾਂ ਪਾਠ ਬੋਧ ਸਮਾਗਮ ਗੁਰਦੁਆਰਾ ਦੂਖਨਿਵਾਰਨ ਸਾਹਿਬ ਪਟਿਆਲਾ ਵਿਖੇ ਸੰਪੂਰਣ ਕੀਤਾ ਜਾ ਚੁੱਕਾ ਹੈ ਅਤੇ ਇਹ ਦੂਸਰਾ ਪਾਠ ਬੋਧ ਸਮਾਗਮ ਨੌਵੇਂ ਪਾਤਸ਼ਾਹ ਦੇ ਪਾਵਨ ਅਸਥਾਨ ਬਾਬਾ ਬਕਾਲਾ ਸਾਹਿਬ ਵਿਖੇ ਆਯੋਜਤ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਗੁਰਬਾਣੀ ਦਾ ਸ਼ੁੱਧ ਉਚਾਰਣ ਅਤੇ ਧਰਮ ਪ੍ਰਤੀ ਦ੍ਰਿੜਤਾ ਪੈਦਾ ਕਰਨ ਲਈ ਵੱਖ-ਵੱਖ ਸਮਾਗਮਾਂ ਦੁਆਰਾ ਸ਼੍ਰੋਮਣੀ ਕਮੇਟੀ ਗੁਰੂ ਸਾਹਿਬ ਦੇ ਫਲਸਫੇ ਨੂੰ ਘਰ-ਘਰ ਤੱਕ ਪਹੁੰਚਾਵੇਗੀ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬਾਨ ਵੱਲੋਂ ਦਿੱਤਾ ਗਿਆ ਗੁਰਮਤਿ ਸਿਧਾਂਤ ਅਤੇ ਸੱਭਿਆਚਾਰ ਸਾਰਿਆਂ ਨੂੰ ਮਹਾਨ ਵਿਰਸੇ ਨਾਲ ਜੋੜਦਾ ਅਤੇ ਪਾਠ ਬੋਧ ਸਮਾਗਮ 'ਚ ਸੰਥਿਆ ਪ੍ਰਾਪਤ ਕਰਕੇ ਸ਼ੁੱਧ ਗੁਰਬਾਣੀ ਦੇ ਉਚਾਰਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਪ੍ਰਤੀ ਵਧੇਰੇ ਅਦਬ ਅਤੇ ਸਤਿਕਾਰ ਨਾਲ ਗੁਰੂ ਦੀ ਕਿਰਪਾ ਦੇ ਪਾਤਰ ਬਣਿਆ ਜਾ ਸਕਦਾ ਹੈ। ਇਸ ਮੌਕੇ ਸਾਬਕਾ ਜਥੇਦਾਰ ਗਿਆਨੀ ਜੋਗਿੰਦਰ ਸਿੰਘ ਵੇਦਾਂਤੀ ਅਤੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਨੇ ਵੀ ਸੰਬੋਧਨ ਕੀਤਾ।

ਇਸ ਮੌਕੇ ਸਾਬਕਾ ਜਥੇਦਾਰ ਗਿਆਨੀ ਜੋਗਿੰਦਰ ਸਿੰਘ ਵੇਦਾਂਤੀ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਸ. ਬਲਜੀਤ ਸਿੰਘ ਜਲਾਲਉਸਮਾਂ, ਭਾਈ ਅਜਾਇਬ ਸਿੰਘ ਅਭਿਆਸੀ, ਭਾਈ ਰਾਮ ਸਿੰਘ, ਭਾਈ ਅਮਰਜੀਤ ਸਿੰਘ ਬੰਡਾਲਾ, ਬੀਬੀ ਜਸਬੀਰ ਕੌਰ ਜੱਫਰਵਾਲ, ਭਾਈ ਰਤਨ ਸਿੰਘ ਜੱਫਰਵਾਲ, ਸ. ਸੁਖਵਰਸ਼ ਸਿੰਘ ਪੰਨੂੰ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਸੁਰਜੀਤ ਸਿੰਘ ਤੁਗਲਵਾਲਾ, ਸ਼੍ਰੋਮਣੀ ਕਮੇਟੀ ਦੇ ਐਡੀਸ਼ਨਲ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਿਮਰਜੀਤ ਸਿੰਘ ਕੰਗ, ਸ. ਹਰਜੀਤ ਸਿੰਘ ਲਾਲੂਘੁੰਮਣ, ਮੈਨੇਜਰ ਸ. ਸਤਿੰਦਰ ਸਿੰਘ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ ਆਦਿ ਪ੍ਰਮੁੱਖ ਸਖਸ਼ੀਅਤਾਂ ਹਾਜ਼ਰ ਸਨ।

੧੪ ਫਰਵਰੀ

# ਸ਼ਹੀਦ ਭਾਈ ਲਛਮਣ ਸਿੰਘ ਧਾਰੋਵਾਲੀ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ 'ਚ ਸੁਸ਼ੋਭਿਤ

ਅੰਮ੍ਰਿਤਸਰ- ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਪਾਕਿਸਤਾਨ ਨੂੰ ਮਹੰਤ ਨਰਾਇਣ ਦਾਸ ਅਤੇ ਉਸ ਦੇ ਗੁੰਡਿਆਂ ਪਾਸੋਂ ਅਜ਼ਾਦ ਕਰਵਾਉਣ ਲਈ ੧੦੦ ਸਾਲ ਪਹਿਲਾਂ ਵਾਪਰੇ ਸਾਕੇ ਦੌਰਾਨ ਸ਼ਹੀਦ ਹੋਏ ਭਾਈ ਲਛਮਣ ਸਿੰਘ ਧਾਰੋਵਾਲੀ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ ਵਿਚ ਸੁਸ਼ੋਭਿਤ ਕੀਤੀ ਗਈ। ਤਸਵੀਰ ਤੋਂ ਪਰਦਾ ਹਟਾਉਣ ਦੀ ਰਸਮ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਪ੍ਰਮੁੱਖ ਸ਼ਖ਼ਸੀਅਤਾਂ ਦੀ ਮੌਜੂਦਗੀ ਵਿਚ ਨਿਭਾਈ।

ਇਸ ਮੌਕੇ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਕਿਹਾ ਕਿ ਗੁਰਦੁਆਰਾ ਸੁਧਾਰ ਲਹਿਰ ਦੌਰਾਨ ਸ੍ਰੀ ਨਨਕਾਣਾ ਸਾਹਿਬ ਨੂੰ ਕੁਕਰਮੀ ਮਹੰਤਾਂ ਤੋਂ ਅਜ਼ਾਦ ਕਰਵਾਉਣ ਲਈ ਸਿੱਖਾਂ

ਦੀਆਂ ਕੁਰਬਾਨੀਆਂ ਮਿਸਾਲੀ ਹਨ, ਜਿਨ੍ਹਾਂ ਵਿਚ ਸ਼ਹੀਦ ਭਾਈ ਲਛਮਣ ਸਿੰਘ ਧਾਰੋਵਾਲੀ ਦਾ ਨਾਂ ਪ੍ਰਮੁੱਖ ਹੈ। ਉਨ੍ਹਾਂ ਕਿਹਾ ਕਿ ਕੌਮ ਦੇ ਸ਼ਹੀਦ ਭਵਿੱਖ ਦੀਆਂ ਪੀੜ੍ਹੀਆਂ ਲਈ ਪ੍ਰੇਰਣਾ ਸਰੋਤ ਹਨ ਅਤੇ ਕੇਂਦਰੀ ਸਿੱਖ ਅਜਾਇਬ ਘਰ ਵਿਚ ਸ਼ਹੀਦ ਭਾਈ ਲਛਮਣ ਸਿੰਘ ਦੀ ਤਸਵੀਰ ਲਗਾਉਣ ਨਾਲ ਇਥੇ ਆਉਣ ਵਾਲੀਆਂ ਸੰਗਤਾਂ ਨੂੰ ਗੁਰਧਾਮਾਂ ਦੀ ਮਾਣ-ਮਰਯਾਦਾ ਲਈ ਕੁਰਬਾਨੀਆਂ ਦੇਣ ਵਾਲੀਆਂ ਸ਼ਖ਼ਸੀਅਤਾਂ ਦੇ ਜਜ਼ਬੇ ਪ੍ਰਤੀ ਜਾਣਕਾਰੀ ਮਿਲੇਗੀ।

ਇਸ ਮੌਕੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਜਿਥੇ ਸਾਕਾ ਨਨਕਾਣਾ ਸਾਹਿਬ ਦੇ ਸ਼ਹੀਦਾਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ, ਉਥੇ ਹੀ ਭਾਈ ਲਛਮਣ ਸਿੰਘ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਉਣ ਦੇ ਫੈਸਲੇ ਲਈ ਸ਼੍ਰੋਮਣੀ ਕਮੇਟੀ ਦੀ ਸ਼ਲਾਘਾ ਕੀਤੀ। ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਵਿਚਾਰ ਸਾਂਝੇ ਕਰਦਿਆਂ ਕਿਹਾ ਕਿ ਸ੍ਰੀ ਦਰਬਾਰ ਸਾਹਿਬ ਸਮੂਹ ਅੰਦਰ ਸਥਿਤ ਕੇਂਦਰੀ ਸਿੱਖ ਅਜਾਇਬ ਘਰ ਸਿੱਖ ਕੌਮ ਦਾ ਇਤਿਹਾਸ ਸਮੋਈ ਬੈਠਾ ਹੈ, ਜਿਥੋਂ ਸੰਗਤਾਂ ਆਪਣੇ ਇਤਿਹਾਸ ਪ੍ਰਤੀ ਜਾਣਕਾਰੀ ਲੈ ਕੇ ਜਾਂਦੀਆਂ ਹਨ। ਉਨ੍ਹਾਂ ਸ਼ਹੀਦ ਭਾਈ ਲਛਮਣ ਸਿੰਘ ਦੇ ਜੀਵਨ ਤੋਂ ਸੇਧ ਲੈਂਦਿਆਂ ਸਿੱਖੀ ਦੀ ਚੜ੍ਹਦੀ ਕਲਾ ਲਈ ਕਾਰਜਸ਼ੀਲ ਰਹਿਣ ਦੀ ਸੰਗਤ ਨੂੰ ਅਪੀਲ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਤੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਨੇ ਵੀ ਵਿਚਾਰ ਸਾਂਝੇ ਕੀਤੇ। ਇਸ ਦੌਰਾਨ ਸ਼ਹੀਦ ਭਾਈ ਲਛਮਣ ਸਿੰਘ ਦੇ ਪਰਿਵਾਰਕ ਮੈਂਬਰ ਨੂੰ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ ਗਿਆ।

ਇਸ ਸਮੇਂ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਸਕੱਤਰ ਐਵਡੋਕੇਟ ਭਗਵੰਤ ਸਿੰਘ ਸਿਆਲਕਾ ਤੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਮੈਂਬਰ ਅਜਾਇਬ ਸਿੰਘ ਅਭਿਆਸੀ, ਸ. ਹਰਦੀਪ ਸਿੰਘ ਮੋਹਾਲੀ, ਸ. ਹਰਪਾਲ ਸਿੰਘ ਜੱਲ੍ਹਾ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜਿੰਦਰ ਸਿੰਘ ਕੈਰੋਂਵਾਲ, ਮੈਨੇਜਰ ਸ. ਮੁਖਤਾਰ ਸਿੰਘ ਚੀਮਾ, ਸ. ਜਸਬੀਰ ਸਿੰਘ ਘੁੰਮਣ, ਡਾ. ਅਮਰੀਕ ਸਿੰਘ ਲਤੀਫਪੁਰ, ਸ. ਸੁਖਬੀਰ ਸਿੰਘ, ਸ. ਨਿਰਵੈਲ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ ਅਤੇ ਸ਼ਹੀਦ ਭਾਈ ਲਛਮਣ ਸਿੰਘ ਦੇ ਪਰਿਵਾਰਕ ਮੈਂਬਰਾਂ ਵਿੱਚੋਂ ਸ. ਗੁਰਨਾਮ ਸਿੰਘ, ਸ. ਦੁਰਲੱਭ ਸਿੰਘ, ਜਥੇਦਾਰ ਹਰਦੀਪ ਸਿੰਘ, ਸ. ਹਰਪਾਲ ਸਿੰਘ ਐਸਪੀ, ਸ. ਗੁਰਵਿੰਦਰ ਸਿੰਘ, ਮਾਤਾ ਪ੍ਰਕਾਸ਼ ਕੌਰ, ਬੀਬੀ ਰਾਜਭੁਪਿੰਦਰ ਕੌਰ ਆਦਿ ਮੌਜੂਦ ਸਨ।

੧੫ ਫਰਵਰੀ

# ਸ੍ਰੀ ਨਨਕਾਣਾ ਸਾਹਿਬ ਲਈ ਜਥਾ ਰੋਕ ਕੇ ਭਾਰਤ ਸਰਕਾਰ ਨੇ ਕੀਤਾ ਸਿੱਖ ਭਾਵਨਾਵਾਂ ਦਾ ਕਤਲ -ਬੀਬੀ ਜਗੀਰ ਕੌਰ

ਅੰਮ੍ਰਿਤਸਰ- ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦੀ ਸਾਕੇ ਦੀ ਸ਼ਤਾਬਦੀ ਮਨਾਉਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਪਾਕਿਸਤਾਨ ਭੇਜੇ ਜਾ ਰਹੇ ਜਥੇ 'ਤੇ ਰੋਕ ਲਗਾ ਕੇ ਭਾਰਤ ਸਰਕਾਰ ਨੇ ਸਿੱਖ ਭਾਵਨਾਵਾਂ ਦਾ ਕਤਲ ਕੀਤਾ ਹੈ। ਇਹ ਪ੍ਰਗਟਾਵਾ ਭਾਰਤ ਦੇ ਗ੍ਰਹਿ ਮੰਤਰਾਲੇ ਵੱਲੋਂ ਪੁੱਜੇ ਪੱਤਰ ਮਗਰੋਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਦੇਰ ਸ਼ਾਮ ਸੱਦੀ ਪ੍ਰੈੱਸ ਕਾਨਫਰੰਸ ਨੂੰ ਸੰਬੋਧਨ ਕਰਦਿਆਂ ਕੀਤਾ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸਾਰੀਆਂ ਤਿਆਰੀਆਂ ਮੁਕੰਮਲ ਹੋਣ 'ਤੇ ਆਖ਼ਰੀ ਮੌਕੇ ਜਥੇ 'ਤੇ ਰੋਕ ਲਗਾਉਣੀ ਭਾਰਤ ਸਰਕਾਰ ਦੀ ਸਿੱਖ ਵਿਰੋਧੀ ਮਾਨਸਿਕਤਾ ਦਾ ਸਬੂਤ ਹੈ। ਉਨ੍ਹਾਂ ਕਿਹਾ ਕਿ ਅੱਜ ਬਾਅਦ ਦੁਪਹਿਰ ਭਾਰਤ ਸਰਕਾਰ ਦੇ ਗ੍ਰਹਿ ਮੰਤਰਾਲੇ ਵੱਲੋਂ ਭੇਜੇ ਪੱਤਰ ਰਾਹੀਂ ਕਿਹਾ ਗਿਆ ਹੈ

ਕਿ ਪਾਕਿਸਤਾਨ ਵਿਖੇ ਸ਼ਰਧਾਲੂਆਂ ਦੀ ਸਕਿਉਟਰੀ ਅਤੇ ਸੁਰੱਖਿਆ ਦਾ ਮਸਲਾ ਹੈ ਅਤੇ ਮਾਰਚ ੨੦੨੦ ਤੋਂ ਕੋਵਿਡ-੧੯ ਦੇ ਚੱਲਦਿਆਂ ਭਾਰਤ ਪਾਕਿਸਤਾਨ ਕੌਮਾਂਤਰੀ ਸਰਹੱਦ ਵੀ ਮੁਅੱਤਲ ਚੱਲ ਰਹੀ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਇਹ ਤਰਕ ਕਿਸੇ ਵੀ ਤਰ੍ਹਾਂ ਜਾਇਜ਼ ਨਹੀਂ ਹੈ, ਕਿਉਂਕਿ ਲੰਘੇ ਨਵੰਬਰ ਮਹੀਨੇ ਵਿਚ ਸਿੱਖ ਸ਼ਰਧਾਲੂਆਂ ਦਾ ਜਥਾ ਪਾਕਿਸਤਾਨ ਸਥਿਤ ਗੁਰਧਾਮਾਂ ਦੀ ਯਾਤਰਾ ਕਰਕੇ ਆਇਆ ਹੈ। ਜੇਕਰ ਉਸ ਵਕਤ ਕੋਈ ਖਤਰਾ ਨਹੀਂ ਸੀ ਤਾਂ ਹੁਣ ਖਤਰਾ ਕਿਵੇਂ ਪੈਦਾ ਹੋ ਗਿਆ। ਬੀਬੀ ਜਗੀਰ ਕੌਰ ਨੇ ਕਿਹਾ ਕਿ ਜੇਕਰ ਕੋਈ ਅਜਿਹੀ ਗੱਲ ਸੀ ਤਾਂ ਚੱਲ ਰਹੀ ਪ੍ਰਕਿਰਿਆ ਦੌਰਾਨ ਭਾਰਤ ਸਰਕਾਰ ਨੇ ਪਹਿਲਾਂ ਸਪੱਸ਼ਟ ਕਿਉਂ ਨਾ ਕੀਤਾ। ਉਨ੍ਹਾਂ ਇਹ ਵੀ ਕਿਹਾ ਕਿ ਹਰ ਸ਼ਰਧਾਲੂ ਦੀ ਭਾਰਤ ਅਤੇ ਸੂਬਾ ਸਰਕਾਰ ਦੀਆਂ ਏਜੰਸੀਆਂ ਵੱਲੋਂ ਜਾਂਚ ਰਿਪੋਰਟ ਮਗਰੋਂ ਹੀ ਪਾਕਿਸਤਾਨ ਦੂਤਾਵਾਸ ਵੱਲੋਂ ਵੀਜ਼ੇ ਜਾਰੀ ਹੋਏ ਹਨ। ਉਨ੍ਹਾਂ ਕਿਹਾ ਕਿ ਹੁਣ ਜਦੋਂ ਤਿਆਰੀਆਂ ਮੁਕੰਮਲ ਹਨ ਅਤੇ ਸ਼ਰਧਾਲੂਆਂ ਨੂੰ ਪਾਸਪੋਰਟ ਵੀ ਵੰਡ ਦਿੱਤੇ ਗਏ ਹਨ ਤਾਂ ਜਥੇ 'ਤੇ ਰੋਕ ਲਗਾਉਣੀ ਹੈਰਾਨੀਜਨਕ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਪਾਕਿਸਤਾਨ ਵਿਖੇ ਸ਼ਤਾਬਦੀ ਮਨਾਉਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਆਪਣੇ ਤੌਰ 'ਤੇ ਸਾਰੇ ਪ੍ਰਬੰਧ ਕਰ ਲਏ ਗਏ ਸਨ। ਕੌਮਾਂਤਰੀ ਸਰਹੱਦ ਤੋਂ ਸ੍ਰੀ ਨਨਕਾਣਾ ਸਾਹਿਬ ਤੱਕ ਅਤੇ ਹੋਰ ਗੁਰਦੁਆਰਾ ਸਾਹਿਬਾਨ ਦੇ ਸ਼ਰਧਾਲੂਆਂ ਨੂੰ ਦਰਸ਼ਨ ਕਰਵਾਉਣ ਲਈ ਸ਼੍ਰੋਮਣੀ ਕਮੇਟੀ ਬੱਸਾਂ ਦਾ ਵੀ ਪ੍ਰਬੰਧ ਕੀਤਾ ਸੀ। ਇਸ ਤੋਂ ਇਲਾਵਾ ਧਾਰਮਿਕ ਸਮਾਗਮਾਂ ਦੇ ਨਾਲ-ਨਾਲ ਲੰਗਰ ਅਤੇ ਹੋਰ ਪ੍ਰਬੰਧ ਵੀ ਕੀਤੇ ਗਏ ਸਨ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸਿੱਖ ਧਰਮ ਇਤਿਹਾਸ ਅੰਦਰ ਗੁਰਦੁਆਰਾ ਸੁਧਾਰ ਲਹਿਰ ਤਹਿਤ ਵਾਪਰੇ ਸਾਕੇ ਦੀ ਇਤਿਹਾਸਕ ਸ਼ਤਾਬਦੀ ਮੌਕੇ ਸ਼ਰਧਾਲੂਆਂ ਨੂੰ ਰੋਕਣਾ ਸਿੱਖ ਵਿਰੋਧੀ ਫੈਸਲਾ ਹੈ, ਜਿਸ ਨਾਲ ਸਮੁੱਚੀਆਂ ਸੰਗਤਾਂ ਦੀਆਂ ਭਾਵਨਾਵਾਂ ਨੂੰ ਭਾਰੀ ਠੇਸ ਪੁੱਜੀ ਹੈ। ਇਸ ਮੌਕੇ ਅੰਤ੍ਰਿੰਗ ਕਮੇਟੀ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਸ. ਭੁਪਿੰਦਰ ਸਿੰਘ ਭਲਵਾਨ, ਮੈਂਬਰ ਸ. ਗੁਰਮੀਤ ਸਿੰਘ ਬੂਹ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ, ਮੈਨੇਜਰ ਸ. ਮੁਖਤਾਰ ਸਿੰਘ, ਯੂਥ ਅਕਾਲੀ ਆਗੂ ਯੁਵਰਾਜ ਭੁਪਿੰਦਰ ਸਿੰਘ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਘੱਟ ਗਿਣਤੀ ਕਮਿਸ਼ਨ ਗੁਜਰਾਤ ਦੇ ਡਾਇਰੈਕਟਰ ਬੀਬੀ ਪਰਮਜੀਤ ਕੌਰ ਛਾਬੜਾ ਅਤੇ ਹੋਰ ਮੌਜੂਦ ਸਨ।

੧੭ ਫਰਵਰੀ

# ਜਥੇ 'ਤੇ ਰੋਕ ਨੂੰ ਲੈ ਕੇ ਬੀਬੀ ਜਗੀਰ ਕੌਰ ਨੇ ਪ੍ਰਧਾਨ ਮੰਤਰੀ ਤੇ ਗ੍ਰਹਿ ਮੰਤਰੀ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸੌ ਸਾਲਾ ਦਿਹਾੜੇ ਸਬੰਧੀ ਪਾਕਿਸਤਾਨ ਵਿਖੇ ਹੋ ਰਹੇ ਸਮਾਗਮਾਂ 'ਚ ਸ਼ਮੂਲੀਅਤ ਲਈ ਜਾਣ ਵਾਲੇ ਜਥੇ 'ਤੇ ਭਾਰਤ ਸਰਕਾਰ ਵੱਲੋਂ ਰੋਕ ਲਗਾਉਣ ਦੇ ਮਾਮਲੇ ਵਿਚ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਅਤੇ ਗ੍ਰਹਿ ਮੰਤਰੀ ਸ੍ਰੀ ਅਮਿਤ ਸ਼ਾਹ ਨੂੰ ਪੱਤਰ ਲਿਖ ਕੇ ਰੋਸ ਪ੍ਰਗਟ ਕੀਤਾ ਹੈ। ਉਨ੍ਹਾਂ ਆਪਣੇ ਪੱਤਰ ਵਿਚ ਕਿਹਾ ਕਿ ਭਾਰਤ ਸਰਕਾਰ ਦੇ ਫੈਸਲੇ ਨਾਲ ਸਿੱਖ ਸੰਗਤਾਂ ਦੀਆਂ ਭਾਵਨਾਵਾਂ ਨੂੰ ਠੇਸ ਪੁੱਜੀ ਹੈ ਅਤੇ ਸਰਕਾਰ ਨੂੰ ਇਸ ਫੈਸਲੇ 'ਤੇ ਮੁੜ ਗੌਰ ਕਰਨਾ ਚਾਹੀਦਾ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਜਿਨ੍ਹਾਂ ਸ਼ਰਧਾਲੂਆਂ ਨੂੰ ਵੀਜ਼ੇ ਮਿਲੇ ਹਨ, ਉਨ੍ਹਾਂ ਨੂੰ ੨੧ ਫ਼ਰਵਰੀ ਨੂੰ ਸ੍ਰੀ ਨਨਕਾਣਾ ਸਾਹਿਬ ਵਿਖੇ ਹੋਣ ਵਾਲੇ ਸਮਾਗਮਾਂ ਵਿਚ ਸ਼ਾਮਲ ਹੋਣ ਲਈ ਇਜਾਜ਼ਤ ਦਿੱਤੀ ਜਾਵੇ। ਉਨ੍ਹਾਂ ਕਿਹਾ ਕਿ ਤਿਆਰੀਆਂ ਮੁਕੰਮਲ ਹੋਣ ਦੇ ਬਾਵਜੂਦ ਆਖ਼ਰੀ ਮੌਕੇ ਜਥੇ 'ਤੇ ਰੋਕ ਲਗਾਉਣੀ ਸਿੱਖ ਭਾਵਨਾਵਾਂ ਦਾ ਨਿਰਾਦਰ ਹੈ। ਉਨ੍ਹਾਂ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਤੇ ਗ੍ਰਹਿ ਮੰਤਰੀ ਸ੍ਰੀ ਅਮਿਤ ਸ਼ਾਹ ਨੂੰ ਯਾਦ

ਦਿਵਾਇਆ ਕਿ ਜਥੇ ਸਬੰਧੀ ੧੨ ਜਨਵਰੀ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਵਿਦੇਸ਼ ਮੰਤਰਾਲੇ ਨੂੰ ਪੱਤਰ ਲਿਖਿਆ ਸੀ। ਪਰੰਤੂ ਆਖ਼ਰੀ ਮੌਕੇ 'ਤੇ ਜਥੇ ਨੂੰ ਰੱਦ ਕਰ ਦੇਣਾ ਹੈਰਾਨੀਜਨਕ ਹੈ। ਉਨ੍ਹਾਂ ਲਿਖਿਆ ਕਿ ਸ੍ਰੀ ਨਨਕਾਣਾ ਸਾਹਿਬ ਵਿਖੇ ਸ਼ਹੀਦੀ ਸਾਕੇ ਦੀ ਸ਼ਤਾਬਦੀ ਮਨਾਉਣ ਲਈ ਸਿੱਖ ਸੰਗਤਾਂ ਦੀਆਂ ਭਾਵਨਾਵਾਂ ਜੁੜੀਆਂ ਹੋਈਆਂ ਹਨ, ਜਿਨ੍ਹਾਂ ਨੂੰ ਠੇਸ ਪੁੱਜੀ ਹੈ। ਉਨ੍ਹਾਂ ਕਿਹਾ ਕਿ ਇਸ ਤੋਂ ਇਲਾਵਾ ਸ੍ਰੀ ਕਰਤਾਰਪੁਰ ਸਾਹਿਬ ਦਾ ਲਾਂਘਾ ਵੀ ਬੀਤੇ ਕਈ ਚਿਰ ਤੋਂ ਬੰਦ ਕੀਤਾ ਹੋਇਆ ਹੈ। ਉਨ੍ਹਾਂ ਕਿਹਾ ਕਿ ਆਪਣੇ ਪਾਵਨ ਅਸਥਾਨਾਂ ਦੇ ਦਰਸ਼ਨਾਂ ਤੋਂ ਰੋਕਣਾ ਬੇਹੱਦ ਮੰਦਭਾਗਾ ਹੈ, ਜਿਸ ਲਈ ਸੰਜੀਦਗੀ ਨਾਲ ਗੌਰ ਕੀਤਾ ਜਾਵੇ। ਬੀਬੀ ਜਗੀਰ ਕੌਰ ਨੇ ਕਰਤਾਰਪੁਰ ਸਾਹਿਬ ਦਾ ਲਾਂਘਾ ਵੀ ਤੁਰੰਤ ਖੋਲ੍ਹਣ ਦੀ ਮੰਗ ਕੀਤੀ। ੧੮ ਫਰਵਰੀ

# ਸਿੱਖਾਂ ਨੇ ਦੇਸ਼ ਦੀ ਅਜ਼ਾਦੀ ਦਾ ਮੁੱਢ ਬੰਨ੍ਹਿਆ ਪਰ ਭਾਰਤ ਸਰਕਾਰ ਕਰ ਰਹੀ ਹੈ ਵਿਤਕਰਾ- ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸਾਕਾ ਸ੍ਰੀ ਨਨਕਾਣਾ ਸਾਹਿਬ ਦੀ ਪਹਿਲੀ ਸ਼ਤਾਬਦੀ ਮੌਕੇ ਪਾਕਿਸਤਾਨ ਜਾਣ ਵਾਲੇ ਸ਼ਰਧਾਲੂਆਂ ਨੂੰ ਰੋਕੇ ਜਾਣ ਮਗਰੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਅਤੇ ਗ੍ਰਹਿ ਮੰਤਰੀ ਸ੍ਰੀ ਅਮਿਤ ਸ਼ਾਹ ਨੂੰ ਦੁਬਾਰਾ ਪੱਤਰ ਲਿਖ ਕੇ ਸਿੱਖ ਕੌਮ ਦੇ ਕੁਰਬਾਨੀਆਂ ਭਰੇ ਇਤਿਹਾਸ ਨਾਲ ਸਬੰਧਤ ਕਿਤਾਬਾਂ ਦਾ ਸੈੱਟ ਭੇਜਿਆ ਹੈ। ਬੀਬੀ ਜਗੀਰ ਕੌਰ ਨੇ ਆਪਣੇ ਪੱਤਰ ਵਿਚ ਲਿਖਿਆ ਹੈ ਕਿ ਸਿੱਖਾਂ ਨੇ ਕੁਰਬਾਨੀਆਂ ਦੁਆਰਾ ਦੇਸ਼ ਦੀ ਅਜ਼ਾਦੀ ਦੀ ਨੀਂਹ ਰੱਖੀ, ਪਰ ਭਾਰਤ ਸਰਕਾਰ ਸਿੱਖਾਂ ਨਾਲ ਵਿਤਕਰਾ ਕਰ ਰਹੀ ਹੈ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪ੍ਰੈੱਸ ਕਾਨਫਰੰਸ ਨੂੰ ਸੰਬੋਧਨ ਕਰਦਿਆਂ ਬੀਬੀ ਜਗੀਰ ਕੌਰ ਨੇ ਕਿਹਾ ਕਿ ਸ੍ਰੀ ਨਨਕਾਣਾ ਸਾਹਿਬ ਦੇ ਸਾਕੇ ਦੇ ਸ਼ਤਾਬਦੀ ਸਮਾਗਮਾਂ ਵਿਚ ਸੰਗਤ ਦੀ ਸ਼ਮੂਲੀਅਤ ਨੂੰ ਭਾਰਤ ਸਰਕਾਰ ਵੱਲੋਂ ਰੋਕਣ ਕਾਰਨ ਸਿੱਖ ਜਗਤ ਅੰਦਰ ਭਾਰੀ ਰੋਸ ਹੈ। ਉਨ੍ਹਾਂ ਕਿਹਾ ਕਿ ਜ਼ਲ੍ਹਿਆਂਵਾਲਾ ਬਾਗ ਦੇ ਖ਼ੂਨੀ ਸਾਕੇ ਮਗਰੋਂ ਸ੍ਰੀ ਨਨਕਾਣਾ ਸਾਹਿਬ ਦੇ ਸਾਕੇ ਨੇ ਪੂਰੀ ਦੁਨੀਆਂ ਦੇ ਲੋਕਾਂ ਨੂੰ ਝੰਜੋੜਿਆ ਸੀ। ਇਸ ਸਾਕੇ ਨੇ ਦੇਸ਼ ਦੀ ਅਜ਼ਾਦੀ ਦਾ ਮੁੱਢ ਬੰਨ੍ਹਿਆ ਸੀ, ਜਿਸ ਮਗਰੋਂ ਮਹਾਤਮਾਂ ਗਾਂਧੀ ਨੂੰ ਵੀ ਕਹਿਣਾ ਪਿਆ ਸੀ ਕਿ ਦੇਸ਼ ਦੀ ਅਜ਼ਾਦੀ ਦੀ ਅੱਧੀ ਲੜਾਈ ਜਿੱਤੀ ਗਈ ਹੈ। ਉਨ੍ਹਾਂ ਕਿਹਾ ਕਿ ਸਿੱਖਾਂ ਦਾ ਇਹ ਇਤਿਹਾਸ ਅੱਖੋਂ ਓਹਲੇ ਕਰਕੇ ਭਾਰਤ ਸਰਕਾਰ ਨੇ ਸਾਕੇ ਦੀ ਸ਼ਤਾਬਦੀ ਮਨਾਉਣ ਲਈ ਜਾ ਰਹੇ ਜਥੇ ਨੂੰ ਰੋਕਿਆ ਹੈ। ਕੇਂਦਰ ਸਰਕਾਰ ਦੀ ਇਹ ਕਾਰਵਾਈ ਦੇਸ਼ ਭਗਤ ਸਿੱਖ ਸ਼ਹੀਦਾਂ ਦਾ ਵੀ ਅਪਮਾਨ ਹੈ।

ਬੀਬੀ ਜਗੀਰ ਕੌਰ ਨੇ ਦੱਸਿਆ ਕਿ ਦੇਸ਼ ਦੀ ਅਜ਼ਾਦੀ ਦਾ ਅਧਾਰ ਬਣੇ ਸਿੱਖਾਂ ਦੇ ਇਸ ਕੁਰਬਾਨੀਆਂ ਭਰੇ ਸਾਕਿਆਂ ਨੂੰ ਦਰਸਾਉਂਦੇ ਇਤਿਹਾਸ ਨਾਲ ਸਬੰਧਤ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਅਤੇ ਗ੍ਰਹਿ ਮੰਤਰੀ ਸ੍ਰੀ ਅਮਿਤ ਸ਼ਾਹ ਨੂੰ ਕਿਤਾਬਾਂ ਭੇਜੀਆਂ ਜਾ ਰਹੀਆਂ ਹਨ। ਉਨ੍ਹਾਂ ਦੱਸਿਆ ਕਿ ਇਨ੍ਹਾਂ ਕਿਤਾਬਾਂ ਦੇ ਨਾਲ ਦੋਹਾਂ ਆਗੂਆਂ ਨੂੰ ਸਾਕੇ ਦੀ ਇਤਿਹਾਸਕਤਾ ਤੋਂ ਜਾਣੂ ਕਰਵਾਉਂਦੇ ਪੱਤਰ ਵੀ ਭੇਜੇ ਜਾ ਰਹੇ ਹਨ। ਇਹ ਪੱਤਰ ਅਤੇ ਕਿਤਾਬਾਂ ਦੇ ਸੈੱਟ ਲੈ ਕੇ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਪੱਧਰ ਦੇ ਅਧਿਕਾਰੀ ਜਾਣਗੇ। ਉਨ੍ਹਾਂ ਕਿਹਾ ਕਿ ਇਹ ਇਤਿਹਾਸਕ ਕਿਤਾਬਾਂ ਭੇਜਣ ਦਾ ਮੰਤਵ ਪ੍ਰਧਾਨ ਮੰਤਰੀ ਅਤੇ ਗ੍ਰਹਿ ਮੰਤਰੀ ਨੂੰ ਇਸ ਗੱਲ ਦਾ ਅਹਿਸਾਸ ਕਰਵਾਉਣਾ ਹੈ ਕਿ ਸਾਕਾ ਸ੍ਰੀ ਨਨਕਾਣਾ ਸਾਹਿਬ ਦੀ ਸ਼ਤਾਬਦੀ ਮੌਕੇ ਪਾਕਿਸਤਾਨ ਵਿਖੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਅਸਥਾਨ 'ਤੇ ਹੋ ਰਹੇ ਸਮਾਗਮਾਂ ਵਿਚ ਸੰਗਤਾਂ ਦੀ ਸ਼ਮੂਲੀਅਤ ਕਿਉਂ ਜ਼ਰੂਰੀ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਭਾਰਤ ਸਰਕਾਰ ਨੂੰ ਅਜੇ

ਵੀ ਸਿੱਖਾਂ ਦੀਆਂ ਭਾਵਨਾਵਾਂ ਨੂੰ ਸਮਝ ਕੇ ੨੧ ਫ਼ਰਵਰੀ ਵਾਲੇ ਸਮਾਗਮ ਦਾ ਹਿੱਸਾ ਬਣਨ ਲਈ ਸੰਗਤ ਨੂੰ ਇਜਾਜ਼ਤ ਦੇਣੀ ਚਾਹੀਦੀ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਮ ਸਿੰਘ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਓਐਸਡੀ ਡਾ. ਅਮਰੀਕ ਸਿੰਘ, ਡਾ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਗੁਰਮੀਤ ਸਿੰਘ ਮੁਕਤਸਰੀ ਅਤੇ ਹੋਰ ਮੌਜੂਦ ਸਨ।੧੯ ਫਰਵਰੀ

# ਸ਼ਹੀਦਾਂ ਦੇ ਇਤਿਹਾਸ ਤੋਂ ਬੱਚਿਆਂ ਨੂੰ ਜਾਣੂ ਕਰਵਾਉਣਾ ਮਾਵਾਂ ਦੀ ਅਹਿਮ ਜ਼ੁੰਮੇਵਾਰੀ -ਬੀਬੀ ਜਗੀਰ ਕੌਰ

## ਸਾਕਾ ਸ੍ਰੀ ਨਨਕਾਣਾ ਸਾਹਿਬ ਦੀ ਪਹਿਲੀ ਸ਼ਤਾਬਦੀ ਸਬੰਧੀ ਸ਼੍ਰੋਮਣੀ ਕਮੇਟੀ ਵੱਲੋਂ ਇਸਤਰੀ ਸਮਾਗਮ ਆਯੋਜਤ

ਅੰਮ੍ਰਿਤਸਰ- ਗੁਰਦੁਆਰਾ ਸੁਧਾਰ ਲਹਿਰ ਦੌਰਾਨ ੧੯੨੧ ਵਿਚ ਵਾਪਰੇ ਸਾਕਾ ਸ੍ਰੀ ਨਨਕਾਣਾ ਸਾਹਿਬ ਦੀ ਪਹਿਲੀ ਸ਼ਤਾਬਦੀ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੰਗਤਾਂ ਦੇ ਸਹਿਯੋਗ ਨਾਲ ਉਲੀਕੇ ਕੌਮੀ ਸਮਾਗਮਾਂ ਤਹਿਤ ਗੁਰਦਾਸਪੁਰ ਜ਼ਿਲ੍ਹੇ ਦੇ ਨਗਰ ਗੋਧਰਪੁਰ ਵਿਖੇ ਇਸਤਰੀ ਸੰਮੇਲਨ ਕਰਵਾਇਆ ਗਿਆ। ਦੱਸਣਯੋਗ ਹੈ ਕਿ ਸ੍ਰੀ ਨਨਕਾਣਾ ਸਾਹਿਬ ਦੇ ਸਾਕੇ ਦੌਰਾਨ ਜਥੇ ਦੀ ਅਗਵਾਈ ਕਰਨ ਵਾਲੇ ਸ਼ਹੀਦ ਭਾਈ ਲਛਮਣ ਸਿੰਘ ਧਾਰੋਵਾਲੀ ਦਾ ਪਰਿਵਾਰ ਦੇਸ਼ ਵੰਡ ਮਗਰੋਂ ਇਸ ਨਗਰ 'ਚ ਆ ਕੇ ਵੱਸਿਆ ਸੀ। ਸ਼੍ਰੋਮਣੀ ਕਮੇਟੀ ਵੱਲੋਂ ਇਥੇ ੩ ਦਿਨਾਂ ਸਮਾਗਮ ਉਲੀਕੇ ਗਏ ਹਨ, ਜਿਨ੍ਹਾਂ ਦੀ ਸ਼ੁਰੂਆਤ ਸ੍ਰੀ ਅਖੰਡ ਪਾਠ ਸਾਹਿਬ ਦੀ ਆਰੰਭਤਾ ਨਾਲ ਹੋਈ। ਦੂਸਰੇ ਦਿਨ ਕਰਵਾਏ ਗਏ ਇਸਤਰੀ ਸੰਮੇਲਨ ਦੌਰਾਨ ਵੱਡੀ ਗਿਣਤੀ ਵਿਚ ਸੰਗਤਾਂ ਨੇ ਸ਼ਮੂਲੀਅਤ ਕੀਤੀ। ਇਸ ਮੌਕੇ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਆਪਣੇ ਸੰਬੋਧਨ ਵਿਚ ਕਿਹਾ ਕਿ ਸ੍ਰੀ ਨਨਕਾਣਾ ਸਾਹਿਬ ਦਾ ਸ਼ਹੀਦੀ ਸਾਕਾ ਸਿੱਖ ਇਤਿਹਾਸ ਦਾ ਉਹ ਪੰਨਾ ਹੈ, ਜਿਸ ਨੇ ਗੁਰਦੁਆਰਿਆਂ ਦੇ ਪ੍ਰਬੰਧਾਂ ਨੂੰ ਪੰਥਕ ਹੱਥਾਂ ਵਿਚ ਲਿਆਉਣ ਲਈ ਅਹਿਮ ਯੋਗਦਾਨ ਪਾਇਆ। ਉਨ੍ਹਾਂ ਕਿਹਾ ਕਿ ਕੌਮ ਨੂੰ ਇਸ ਸਾਕੇ ਨੇ ਸੰਗਠਤ ਕਰਕੇ ਭਵਿੱਖ ਲਈ ਕੇਵਲ ਸੁਚੇਤ ਹੀ ਨਹੀਂ ਕੀਤਾ, ਸਗੋਂ ਆਪਣੇ ਗੁਰਧਾਮਾਂ ਦੀ ਮਾਣ-ਮਰਯਾਦਾ ਲਈ ਕੁਰਬਾਨ ਹੋਣ ਦਾ ਜਜ਼ਬਾ ਵੀ ਪ੍ਰਚੰਡ ਕੀਤਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਸ ਸਾਕੇ ਦੌਰਾਨ ਬੀਬੀਆਂ ਦੀ ਸਮੂਲੀਅਤ ਵੀ ਸਿੱਖ ਇਤਿਹਾਸ ਦਾ ਅਹਿਮ ਹਿੱਸਾ ਹੈ, ਇਸੇ ਲਈ ਸ਼ਤਾਬਦੀ ਸਮਾਗਮਾਂ ਦੌਰਾਨ ਇਕ ਦਿਨ ਦਾ ਸਮਾਗਮ ਇਤਿਹਾਸ ਦੀ ਅਹਿਮ ਪਾਤਰ ਬੀਬੀ ਤੇਜ ਕੌਰ ਤੇ ਬੀਬੀ ਇੰਦਰ ਕੌਰ ਨੂੰ ਸਮਰਪਿਤ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਸਮਾਜ ਅੰਦਰ ਬੀਬੀਆਂ ਦੇ ਯੋਗਦਾਨ ਨੂੰ ਨਕਾਰਿਆ ਨਹੀਂ ਜਾ ਸਕਦਾ ਅਤੇ ਮੌਜੂਦਾ ਸਮੇਂ ਅੰਦਰ ਬੀਬੀਆਂ ਦੀ ਜ਼ੁੰਮੇਵਾਰੀ ਹੋਰ ਵੀ ਵੱਡੀ ਹੈ। ਉਨ੍ਹਾਂ ਕਿਹਾ ਕਿ ਨੌਜੁਆਨੀ ਨੂੰ ਗੁਰਸਿੱਖੀ ਅਤੇ ਇਤਿਹਾਸ ਨਾਲ ਜੋੜਨਾ ਬੀਬੀਆਂ ਦਾ ਫ਼ਰਜ਼ ਹੈ, ਜਿਸ ਨੂੰ ਉਹ ਸੰਜੀਦਗੀ ਨਾਲ ਨਿਭਾਉਣ। ਕੌਮੀ ਭਵਿੱਖ ਦੀ ਬਿਹਤਰੀ ਲਈ ਬੱਚਿਆਂ ਅੰਦਰ ਸਿੱਖ ਸਰੋਕਾਰ ਪੈਦਾ ਕਰਨ ਲਈ ਮਾਵਾਂ ਵੱਡੀ ਭੂਮਿਕਾ ਨਿਭਾ ਸਕਦੀਆਂ ਹਨ। ਉਨ੍ਹਾਂ ਕਿਹਾ ਕਿ ਸਾਕਾ ਨਨਕਾਣਾ ਸਾਹਿਬ ਦੇ ਸੌ ਸਾਲਾ ਦਿਹਾੜੇ ਨੂੰ ਸਮਰਪਿਤ ਹੁੰਦਿਆਂ ਹਰ ਸਿੱਖ ਦਾ ਫ਼ਰਜ਼ ਹੈ ਕਿ ਉਹ ਆਪਣੇ ਸ਼ਹੀਦਾਂ ਦੇ ਪਾਏ ਹੋਏ ਪੂਰਨਿਆਂ 'ਤੇ ਚੱਲ ਕੇ ਸਿੱਖੀ ਦੀ ਚੜ੍ਹਦੀ ਕਲਾ ਲਈ ਯਤਨ ਕਰੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਬੀਬੀ ਕਿਰਨਜੋਤ ਕੌਰ, ਬੀਬੀ ਸ਼ਰਨਜੀਤ ਕੌਰ ਜੀਂਦੜ, ਪ੍ਰੋ. ਕਮਲਜੀਤ ਕੌਰ ਤੇ ਬੀਬੀ ਹਰਪ੍ਰੀਤ ਕੌਰ ਬਰਨਾਲਾ ਨੇ ਵੀ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦਾਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ। ਇਸ ਮੌਕੇ ਪੁੱਜੀਆਂ ਪ੍ਰਮੁੱਖ ਸ਼ਖ਼ਸ਼ੀਅਤਾਂ ਨੂੰ ਗੁਰੂ ਬਖ਼ਸ਼ਿਸ ਸਿਰੋਪਾਓ

ਦੇ ਕੇ ਸਨਮਾਨਿਤ ਕੀਤਾ ਗਿਆ। ਇਸ ਤੋਂ ਪਹਿਲਾਂ ਬੀਬੀਆਂ ਦੇ ਰਾਗੀ, ਢਾਡੀ ਤੇ ਕਵੀਸ਼ਰ ਜਥਿਆਂ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਅਤੇ ਸਿੱਖੀ ਦੇ ਸ਼ਾਨਾਮੱਤੇ ਇਤਿਹਾਸ ਨਾਲ ਜੋੜਿਆ। ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਾਮ ਸਿੰਘ, ਸ. ਅਮਰੀਕ ਸਿੰਘ ਸ਼ਾਹਪੁਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਸੁਖਵਰਸ਼ ਸਿੰਘ ਪੰਨੂ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਗੁਰਨਾਮ ਸਿੰਘ ਜੱਸਲ, ਸ. ਰਵਿੰਦਰ ਸਿੰਘ ਚੱਕ, ਸ. ਰਤਨ ਸਿੰਘ ਜੱਫਰਵਾਲ, ਬੀਬੀ ਜਸਬੀਰ ਕੌਰ, ਸ. ਤਾਰਾ ਸਿੰਘ ਸੱਲ੍ਹਾ, ਸ. ਗੁਰਿੰਦਰ ਸਿੰਘ ਸ਼ਾਮਪੁਰਾ, ਸ. ਸੁਖਬੀਰ ਸਿੰਘ ਵਾਹਲਾ, ਪ੍ਰਿੰ: ਸਵਰਨ ਸਿੰਘ ਤੁਗਲਵਾਲਾ, ਬੀਬੀ ਰੁਪਿੰਦਰ ਕੌਰ, ਬੀਬੀ ਜੋਗਿੰਦਰ ਕੌਰ ਬਠਿੰਡਾ, ਡਾ. ਤੇਜਿੰਦਰ ਕੌਰ ਧਾਲੀਵਾਲ, ਬੀਬੀ ਸਤਵੰਤ ਕੌਰ, ਬੀਬੀ ਗੁਰਿੰਦਰ ਕੌਰ ਜਲਾਲਉਸਮਾ, ਭਾਈ ਦੁਰਲੱਭ ਸਿੰਘ, ਮਾਸਟਰ ਗੁਰਨਾਮ ਸਿੰਘ, ਸ. ਅਮਰਜੀਤ ਸਿੰਘ ਰੰਧਾਵਾ, ਬਾਪੂ ਵੱਸਣ ਸਿੰਘ, ਸ. ਗੁਰਬਚਨ ਸਿੰਘ, ਸ. ਹਰਪਾਲ ਸਿੰਘ ਏਸੀਪੀ, ਸ. ਗੁਰਵਿੰਦਰ ਸਿੰਘ ਰੰਧਾਵਾ, ਬੀਬੀ ਦਲਜੀਤ ਕੌਰ, ਬੀਬੀ ਨਿਰਮਲ ਕੌਰ, ਸ. ਰਜਿੰਦਰ ਸਿੰਘ ਪਦਮ, ਸ. ਜੋਗਿੰਦਰ ਸਿੰਘ ਅਚਲੀਗੇਟ, ਬੀਬੀ ਰਣਜੀਤ ਕੌਰ, ਬੀਬੀ ਕਮਲੇਸ਼ ਕੌਰ, ਬੀਬੀ ਬਲਵਿੰਦਰ ਕੌਰ ਸੰਧੂ, ਬੀਬੀ ਰਾਜਬੀਰ ਕੌਰ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਸਿਮਰਜੀਤ ਸਿੰਘ ਕੰਗ, ਸ. ਸੁਲੱਖਣ ਸਿੰਘ ਭੰਗਾਲੀ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਕੱਤਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਸ. ਸੁਖਬੀਰ ਸਿੰਘ, ਹੈੱਡ ਪ੍ਰਚਾਰ ਭਾਈ ਜਸਵਿੰਦਰ ਸਿੰਘ ਸ਼ਹੂਰ, ਬੀਬੀ ਹਰਪ੍ਰੀਤ ਕੌਰ, ਭਾਈ ਰਣਜੀਤ ਸਿੰਘ ਵੜੈਚ, ਭਾਈ ਵਰਿਆਮ ਸਿੰਘ ਅਤੇ ਸੰਗਤਾਂ ਮੌਜੂਦ ਸਨ। ੨੦ ਫਰਵਰੀ

# ਸ਼੍ਰੋਮਣੀ ਕਮੇਟੀ ਵੱਲੋਂ ਸ਼ਤਾਬਦੀ ਸਮਾਗਮਾਂ ਦੌਰਾਨ ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦਾਂ ਨੂੰ ਸਤਿਕਾਰ ਭੇਟ

## ਗੁਰਦਾਸਪੁਰ ਦੇ ਗੋਧਰਪੁਰ 'ਚ ਸੌ ਸਾਲਾ ਸਮਾਗਮਾਂ ਸਮੇਂ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਕੀਤੀ ਸ਼ਮੂਲੀਅਤ

ਅੰਮ੍ਰਿਤਸਰ- ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਨੂੰ ਕੁਕਰਮੀ ਮਹੰਤਾਂ ਤੋਂ ਅਜ਼ਾਦ ਕਰਵਾਉਣ ਲਈ ਸੌ ਸਾਲ ਪਹਿਲਾਂ ਵਾਪਰੇ ਸਾਕੇ ਦੀ ਪਹਿਲੀ ਸ਼ਤਾਬਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਕੌਮੀ ਜਾਹੋ-ਜਲਾਲ ਨਾਲ ਮਨਾਈ ਗਈ। ਇਸ ਸਬੰਧ ਵਿਚ ਮੁੱਖ ਸਮਾਗਮ ਸਾਕੇ ਸਮੇਂ ਜਥੇ ਦੀ ਅਗਵਾਈ ਕਰਨ ਵਾਲੇ ਸ਼ਹੀਦ ਭਾਈ ਲਛਮਣ ਸਿੰਘ ਧਾਰੋਵਾਲੀ ਨਾਲ ਸਬੰਧਤ ਗੁਰਦਾਸਪੁਰ ਜ਼ਿਲ੍ਹੇ ਦੇ ਨਗਰ ਗੋਧਰਪੁਰ ਵਿਖੇ ਸੰਗਤ ਦੇ ਸਹਿਯੋਗ ਨਾਲ ਕਰਵਾਇਆ ਗਿਆ। ਵਿਸ਼ਾਲ ਪੰਡਾਲ 'ਚ ਸਜਾਏ ਗਏ ਗੁਰਮਤਿ ਸਮਾਗਮ ਦੀ ਆਰੰਭਤਾ ਤੋਂ ਪਹਿਲਾਂ ਗੁਰਦੁਆਰਾ ਸ਼ਹੀਦ ਭਾਈ ਲਛਮਣ ਸਿੰਘ ਧਾਰੋਵਾਲੀ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਮੁੱਖ ਸਮਾਗਮ ਸਮੇਂ ਅੱਜ ਵੱਡੀ ਗਿਣਤੀ ਵਿਚ ਸੰਗਤਾਂ ਨੇ ਹਾਜ਼ਰੀ ਭਰੀ। ਸਮਾਗਮ ਦੌਰਾਨ ਸਾਕਾ ਸ੍ਰੀ ਨਨਕਾਣਾ ਸਾਹਿਬ ਨਾਲ ਸਬੰਧਤ ਸ਼ਹੀਦਾਂ ਦੇ ੩੨ ਪਰਿਵਾਰ ਵੀ ਪੁੱਜੇ ਹੋਏ ਸਨ, ਜਿਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਵਿਸ਼ੇਸ਼ ਤੌਰ 'ਤੇ ਸਨਮਾਨਿਤ ਕੀਤਾ ਗਿਆ। ਸਮਾਗਮ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਸਮੇਤ ਵੱਖ ਵੱਖ ਸਪ੍ਰਦਾਵਾਂ

ਦੇ ਨੁਮਾਇੰਦਿਆਂ ਅਤੇ ਸਭਾ-ਸੁਸਾਇਟੀਆਂ ਦੇ ਆਗੂਆਂ ਨੇ ਭਰਵੀਂ ਸ਼ਮੂਲੀਅਤ ਕੀਤੀ। ਇਸ ਮੌਕੇ ਵੱਖ-ਵੱਖ ਬੁਲਾਰਿਆਂ ਨੇ ਸ੍ਰੀ ਨਨਕਾਣਾ ਸਾਹਿਬ ਸਾਕੇ ਦੇ ਸ਼ਹੀਦਾਂ ਨੂੰ ਸ਼ਰਧਾਂਜਲੀ ਭੇਟ ਕੀਤੀ ਅਤੇ ਸੰਗਤ ਨੂੰ ਆਪਣੇ ਇਤਿਹਾਸ ਦੀ ਸੇਧ ਵਿਚ ਜੀਵਨ ਜਿਊਣ ਲਈ ਪ੍ਰੇਰਿਆ।

**ਭਾਰਤ ਸਰਕਾਰ ਦਾ ਸਿੱਖਾਂ ਪ੍ਰਤੀ ਰਵੱਈਆ ਬੇਰੁਖੀ ਵਾਲਾ: ਗਿਆਨੀ ਹਰਪ੍ਰੀਤ ਸਿੰਘ–** ਸ਼੍ਰੋਮਣੀ ਕਮੇਟੀ ਵੱਲੋਂ ਸ਼ਹੀਦ ਭਾਈ ਲਛਮਣ ਸਿੰਘ ਧਾਰੋਵਾਲੀ ਨਾਲ ਸਬੰਧਤ ਨਗਰ ਗੋਧਰਪੁਰ ਵਿਖੇ ਕਰਵਾਏ ਗਏ ਸ਼ਤਾਬਦੀ ਸਮਾਗਮ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਭਾਰਤ ਸਰਕਾਰ ਵੱਲੋਂ ਸਿੱਖਾਂ ਪ੍ਰਤੀ ਅਪਨਾਏ ਜਾ ਰਹੇ ਬੇਰੁਖੀ ਵਾਲੇ ਰਵੱਈਏ ਦੀ ਸਖ਼ਤ ਨਿੰਦਾ ਕਰਦਿਆਂ ਘੱਟਗਿਣਤੀਆਂ ਪ੍ਰਤੀ ਸੋਚ ਬਦਲਣ ਲਈ ਕਿਹਾ। ਉਨ੍ਹਾਂ ਕਿਹਾ ਕਿ ਸੌ ਸਾਲ ਪਹਿਲਾਂ ਵਾਪਰੇ ਸਾਕਾ ਨਨਕਾਣਾ ਸਾਹਿਬ ਦੇ ਦਰਦ ਨੂੰ ਭਾਰਤ ਸਰਕਾਰ ਨੇ ਇਕ ਵਾਰ ਫਿਰ ਯਾਦ ਕਰਵਾ ਦਿੱਤਾ ਹੈ। ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਅਸਥਾਨ ਵਿਖੇ ਸ਼ਹੀਦੀ ਸਾਕੇ ਦੀ ਸ਼ਤਾਬਦੀ ਮਨਾਉਣ ਤੋਂ ਰੋਕਣਾ ਕੇਂਦਰ ਸਰਕਾਰ ਦਾ ਅੰਗਰੇਜ਼ਾਂ ਵਰਗਾ ਹੀ ਰਵੱਈਆ ਹੈ। ਉਨ੍ਹਾਂ ਕਿਹਾ ਕਿ ਭਾਰਤ ਸਰਕਾਰ ਨੇ ਕਿਸਾਨ ਅੰਦੋਲਨ ਵਿਚ ਸਿੱਖਾਂ ਦੀ ਭਰਵੀਂ ਸ਼ਮੂਲੀਅਤ ਕਾਰਨ ਪਾਕਿਸਤਾਨ ਜਾਣ ਵਾਲੇ ਜਥੇ ਨੂੰ ਇਜਾਜ਼ਤ ਨਹੀਂ ਦਿੱਤੀ, ਪਰੰਤੂ ਸਰਕਾਰ ਦਾ ਇਹ ਭਰਮ ਹੈ ਕਿ ਸਿੱਖ ਅੰਦੋਲਨ ਵਿੱਚੋਂ ਪਿੱਛੇ ਹੱਟ ਜਾਣਗੇ। ਉਨ੍ਹਾਂ ਸਖ਼ਤ ਲਹਿਜੇ ਵਿਚ ਕਿਹਾ ਕਿ ਭਾਰਤ ਸਰਕਾਰ ਜਿੰਨੇ ਮਰਜ਼ੀ ਜਥੇ ਰੋਕ ਲਵੇ, ਸਿੱਖ ਕਿਸਾਨਾਂ ਨਾਲ ਡਟੇ ਰਹਿਣਗੇ। ਉਨ੍ਹਾਂ ਕਿਹਾ ਕਿ ਜੋ ਮਨਮਰਜ਼ੀਆਂ ਸੌ ਸਾਲ ਪਹਿਲਾਂ ਅੰਗਰੇਜ਼ ਕਰਦੇ ਸਨ, ਉਸੇ ਲੀਹ 'ਤੇ ਅੱਜ ਭਾਰਤ ਸਰਕਾਰ ਚੱਲ ਰਹੀ ਹੈ। ਇਹ ਦੇਸ਼ ਦੇ ਹਿੱਤ ਵਿਚ ਨਹੀਂ ਹੈ ਅਤੇ ਸਰਕਾਰ ਨੂੰ ਸਮਝਣਾ ਚਾਹੀਦਾ ਹੈ ਕਿ ਇਸ ਦੇਸ਼ ਵਿਚ ਵੱਸਦਾ ਹਰ ਬਾਸ਼ਿੰਦਾ ਬਰਾਬਰ ਅਧਿਕਾਰ ਰੱਖਦਾ ਹੈ। ਉਨ੍ਹਾਂ ਆਖਿਆ ਕਿ ਘਟਗਿਣਤੀਆਂ ਨੂੰ ਦਬਾ ਕੇ ਬਹੁਗਿਣਤੀਆਂ ਦੀਆਂ ਵੋਟਾਂ ਹਾਸਲ ਕਰਨ ਲਈ ਅੱਗੇ ਵਧਣਾ ਦੇਸ਼ ਲਈ ਘਾਤਕ ਹੈ। ਸਿੱਖਾਂ ਨੂੰ ਧੱਕੇ ਨਾਲ ਨਹੀਂ ਦਬਾਇਆ ਜਾ ਸਕਦਾ, ਕਿਉਂਕਿ ਸਿੱਖਾਂ ਆਪਣੇ ਸ਼ਾਨਾਮੱਤੇ ਇਤਿਹਾਸ ਤੋਂ ਪ੍ਰੇਰਣਾ ਲੈ ਕੇ ਹੱਕ, ਸੱਚ ਖ਼ਾਤਰ ਜੂਝਣ ਦਾ ਜਜ਼ਬਾ ਰੱਖਦੇ ਹਨ। ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕੌਮੀ ਇਕਜੁਟਤਾ ਨੂੰ ਸਮੇਂ ਦੀ ਵੱਡੀ ਲੋੜ ਦੱਸਦਿਆਂ ਸਿੱਖ ਜਗਤ ਨੂੰ ਅਪੀਲ ਕੀਤੀ ਕਿ ਆਪਸੀ ਮਤਭੇਦ ਭੁਲਾ ਕੇ ਕੌਮੀ ਇਕਜੁਟਤਾ ਦਾ ਪ੍ਰਗਟਾਵਾ ਕਰਨ। ਉਨ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਸ਼ਹੀਦਾਂ ਦੇ ਪਰਿਵਾਰਾਂ ਦਾ ਮਾਣ-ਸਨਮਾਨ ਕਰਨ ਲਈ ਧੰਨਵਾਦ ਵੀ ਕੀਤਾ।

**ਦੇਸ਼ ਦੇ ਸੱਭਿਆਚਾਰ ਨੂੰ ਬਚਾਉਣ ਲਈ ਸਿੱਖਾਂ ਦੇ ਯੋਗਦਾਨ ਨੂੰ ਭੁਲਾਇਆ ਨਹੀਂ ਜਾ ਸਕਦਾ: ਸ. ਸੁਖਬੀਰ ਸਿੰਘ ਬਾਦਲ–** ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਤਾਬਦੀ ਸਮਾਗਮ ਮੌਕੇ ਪੁੱਜੇ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੇ ਜਿਥੇ ਸਾਕੇ ਦੇ ਮਹਾਨ ਸ਼ਹੀਦਾਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ, ਉਥੇ ਹੀ ਭਾਰਤ ਸਰਕਾਰ ਵੱਲੋਂ ਸਾਕੇ ਦੇ ਸਮਾਗਮਾਂ ਲਈ ਸ੍ਰੀ ਨਨਕਾਣਾ ਸਾਹਿਬ ਜਾਣ ਵਾਲੇ ਜਥੇ 'ਤੇ ਰੋਕ ਲਗਾਉਣ ਦੀ ਕਰੜੀ ਅਲੋਚਨਾ ਕੀਤੀ। ਉਨ੍ਹਾਂ ਆਪਣੇ ਸੰਬੋਧਨ ਦੌਰਾਨ ਕਿਹਾ ਕਿ ਸਿੱਖ ਕੌਮ ਨੂੰ ਸ਼ਹਾਦਤਾਂ ਦਾ ਵਿਰਸਾ ਪ੍ਰਾਪਤ ਹੋਇਆ ਹੈ ਅਤੇ ਦੇਸ਼ ਦੇ ਸੱਭਿਆਚਾਰ ਨੂੰ ਬਚਾਉਣ ਲਈ ਵੀ ਸਿੱਖਾਂ ਦੇ ਯੋਗਦਾਨ ਨੂੰ ਭੁਲਾਇਆ ਨਹੀਂ ਜਾ ਸਕਦਾ। ਉਨ੍ਹਾਂ ਆਖਿਆ ਸਿੱਖ ਧਰਮ ਅੰਦਰ ਸੇਵਾ ਅਤੇ ਸ਼ਹਾਦਤ ਦੋ ਅਹਿਮ ਥੰਮ ਹਨ। ਜਦੋਂ ਵੀ ਦੇਸ਼ ਨੂੰ ਕੋਈ ਸੰਕਟ ਬਣਿਆ ਤਾਂ ਸਿੱਖਾਂ ਨੇ ਅੱਗੇ ਹੋ ਕੇ ਲੜਾਈ ਲਈ। ਉਨ੍ਹਾਂ ਕੇਂਦਰ ਸਰਕਾਰ ਵੱਲੋਂ ਸਿੱਖ ਸੰਗਤਾਂ ਨੂੰ ਪਾਕਿਸਤਾਨ ਜਾਣ ਤੋਂ ਰੋਕਣ ਦੇ ਫੈਸਲੇ ਨੂੰ ਮੰਦਭਾਗਾ ਕਰਾਰ ਦਿੱਤਾ ਅਤੇ ਇਸ ਸਬੰਧ ਵਿਚ ਕੈਪਟਨ ਅਮਰਿੰਦਰ ਸਿੰਘ ਨੂੰ ਵੀ ਸਵਾਲਾਂ ਦੇ ਘੇਰੇ ਵਿਚ ਲਿਆ। ਸ. ਸੁਖਬੀਰ ਸਿੰਘ ਬਾਦਲ ਨੇ ਆਖਿਆ ਕਿ ਕੇਂਦਰ ਦੇ ਆਪਹੁਦਰੇ ਫੈਸਲੇ 'ਤੇ ਪੰਜਾਬ ਦਾ ਮੁੱਖ ਮੰਤਰੀ ਦਾ ਚੁੱਪ ਰਹਿਣਾ ਵੱਡੇ ਸਵਾਲ ਪੈਦਾ ਕਰਦਾ ਹੈ। ਉਨ੍ਹਾਂ ਕਿਹਾ ਕਿ ਮੁੱਖ ਮੰਤਰੀ

ਪੰਜਾਬ ਨੂੰ ਕੇਂਦਰ ਨਾਲ ਗੱਲ ਕਰਨੀ ਚਾਹੀਦੀ ਸੀ, ਪਰ ਅਫ਼ਸੋਸ ਕਿ ਉਹ ਚੁੱਪ ਧਾਰੀ ਬੈਠੇ ਰਹੇ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਤੇ ਸ਼੍ਰੋਮਣੀ ਅਕਾਲੀ ਦਲ ਸਿੱਖ ਕੌਮ ਦੇ ਮਹਾਨ ਸ਼ਹੀਦਾਂ ਨੂੰ ਹਮੇਸ਼ਾ ਆਪਣਾ ਆਦਰਸ਼ ਮੰਨ ਕੇ ਚੱਲਦੀ ਰਹੀ ਹੈ ਅਤੇ ਭਵਿੱਖ ਵਿਚ ਵੀ ਸ਼ਹੀਦਾਂ ਦੀਆਂ ਕੁਰਬਾਨੀਆਂ ਤੋਂ ਸੇਧ ਪ੍ਰਾਪਤ ਕਰਦੇ ਰਹਾਂਗੇ।

**ਸਿੱਖ ਕੌਮ ਆਪਣੇ ਸ਼ਹੀਦਾਂ ਤੋਂ ਸੇਧ ਲੈ ਕੇ ਪੰਥ ਵਿਰੋਧੀ ਸ਼ਕਤੀਆਂ ਦਾ ਮੁਕਾਬਲਾ ਕਰੇ:ਬੀਬੀ ਜਗੀਰ ਕੌਰ–** ਸ਼ਤਾਬਦੀ ਸਮਾਗਮ ਮੌਕੇ ਸੰਗਤ ਨਾਲ ਵਿਚਾਰ ਸਾਂਝੇ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸ਼ਹੀਦ ਭਾਈ ਲਛਮਣ ਸਿੰਘ ਧਾਰੋਵਾਲੀ ਦੇ ਨਗਰ ਗੋਧਰਪੁਰ ਵਿਖੇ ਗੁਰਦੁਆਰਾ ਸਾਹਿਬ ਲਈ ਲੰਗਰ ਹਾਲ ਅਤੇ ਲਾਇਬ੍ਰੇਰੀ ਸਥਾਪਤ ਕਰਨ ਦਾ ਐਲਾਨ ਕੀਤਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮਟੀ ਸਿੱਖ ਪੰਥ ਦੀ ਪ੍ਰਤੀਨਿਧ ਧਾਰਮਿਕ ਸੰਸਥਾ ਹੈ ਅਤੇ ਗੁਰਦੁਆਰਾ ਸੁਧਾਰ ਲਹਿਰ ਦੌਰਾਨ ਸ਼ਹੀਦ ਹੋਏ ਸਿੱਖਾਂ ਦੇ ਪਰਿਵਾਰਾਂ ਦਾ ਸਤਿਕਾਰ ਕਰਦੀ ਹੈ। ਉਨ੍ਹਾਂ ਕਿਹਾ ਕਿ ਸਾਕਾ ਨਨਕਾਣਾ ਸਾਹਿਬ ਦੇ ਸ਼ਹੀਦਾਂ ਨਾਲ ਸਬੰਧਤ ਨਗਰਾਂ ਵਿਚ ਲਾਇਬ੍ਰੇਰੀਆਂ ਬਣਾਈਆਂ ਜਾਣਗੀਆਂ ਅਤੇ ਇਸ ਦੇ ਨਾਲ ਹੀ ਇਨ੍ਹਾਂ ਨਗਰਾਂ ਦੇ ਸਕੂਲ ਅੰਦਰ ਧਾਰਮਿਕ ਅਧਿਆਪਕ ਵੀ ਦਿੱਤੇ ਜਾਣਗੇ। ਬੀਬੀ ਜਗੀਰ ਕੌਰ ਨੇ ਗੁਰਦੁਆਰਿਆਂ ਦੀ ਪਵਿੱਤਰਤਾ ਦੇ ਮਾਣ-ਮਰਯਾਦਾ ਦੀ ਬਹਾਲੀ ਲਈ ਸ਼ਹੀਦ ਹੋਣ ਵਾਲੇ ਸਿੱਖਾਂ ਦੇ ਇਤਿਹਾਸ ਅਤੇ ਉਨ੍ਹਾਂ ਦੇ ਪਰਿਵਾਰਾਂ ਸਬੰਧੀ ਜਾਣਕਾਰੀ ਦੇਣ ਲਈ ਖੋਜ ਕਾਰਜ ਕਰਵਾਉਣ ਦਾ ਵੀ ਐਲਾਨ ਕੀਤਾ। ਉਨ੍ਹਾਂ ਕੌਮ ਦੀ ਇਕਜੁਟਤਾ ਲਈ ਸੰਗਤ ਨੂੰ ਸੱਦਾ ਦਿੰਦਿਆਂ ਕਿਹਾ ਕਿ ਜੇਕਰ ਸਾਰੀ ਸਿੱਖ ਕੌਮ ਇਕੱਠੀ ਰਹੇਗੀ ਤਾਂ ਕੋਈ ਵੀ ਦੁਸ਼ਮਣ ਸ਼ਕਤੀ ਸਾਡਾ ਕੁਝ ਨਹੀਂ ਵਿਗਾੜ ਸਕਦੀ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਸਿੱਖਾਂ ਦੇ ਸਰਵਉੱਚ ਅਸਥਾਨ ਹਨ, ਜਿਸ ਦੀ ਅਗਵਾਈ ਵਿਚ ਹਰ ਸਿੱਖ ਨਤਮਸਤਕ ਹੋਵੇ ਅਤੇ ਸਿੱਖੀ ਵਿਰੁੱਧ ਚਾਲਾਂ ਚੱਲਣ ਵਾਲੀਆਂ ਸ਼ਕਤੀਆਂ ਦਾ ਮੂੰਹ ਤੋੜ ਜਵਾਬ ਦੇਵੇ। ਉਨ੍ਹਾਂ ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸਮੂਹ ਸ਼ਹੀਦਾਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ ਅਤੇ ਸੰਗਤ ਨੂੰ ਉਨ੍ਹਾਂ ਤੋਂ ਅਗਵਾਈ ਲੈਣ ਦੀ ਪ੍ਰੇਰਣਾ ਕੀਤੀ। ਉਨ੍ਹਾਂ ਸਮਾਗਮ ਦੌਰਾਨ ਪੁੱਜੀਆਂ ਪੰਥਕ ਸ਼ਖ਼ਸੀਅਤਾਂ ਅਤੇ ਸੰਗਤਾਂ ਦਾ ਧੰਨਵਾਦ ਵੀ ਕੀਤਾ।

ਇਸ ਮੌਕੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਵੀ ਕੌਮ ਨੂੰ ਸ਼ਹੀਦਾਂ ਦੇ ਇਤਿਹਾਸ ਤੋਂ ਪ੍ਰੇਰਣਾ ਲੈਣ ਦੀ ਅਪੀਲ ਕੀਤੀ ਅਤੇ ਆ ਰਹੀਆਂ ਸ਼ਤਾਬਦੀਆਂ ਨੂੰ ਜਾਹੋ-ਜਲਾਲ ਨਾਲ ਮਨਾਉਣ ਲਈ ਕਿਹਾ। ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਤੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਟੇਜ਼ ਸੰਚਾਲਨ ਦੀ ਸੇਵਾ ਨਿਭਾਈ। ਇਸ ਤੋਂ ਪਹਿਲਾਂ ਸਿੱਖ ਕੌਮ ਦੇ ਪ੍ਰਸਿੱਧ ਰਾਗੀ ਜਥਿਆਂ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ ਅਤੇ ਸ੍ਰੀ ਦਰਬਾਰ ਸਾਹਿਬ ਦੇ ਗ੍ਰੰਥੀ ਗਿਆਨੀ ਮਾਨ ਸਿੰਘ ਨੇ ਕਥਾ-ਵਿਚਾਰਾਂ ਸਰਵਣ ਕਰਵਾਈਆਂ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਗਿਆਨੀ ਜਗਤਾਰ ਸਿੰਘ ਨੇ ਪਾਵਨ ਹੁਕਮਨਾਮਾ ਸੰਗਤ ਨੂੰ ਸਰਵਣ ਕਰਵਾਇਆ। ਸਮਾਗਮ ਸਮੇਂ ਸ਼੍ਰੋਮਣੀ ਕਮੇਟੀ ਵੱਲੋਂ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਨਮਾਨਿਤ ਕੀਤਾ ਗਿਆ ਅਤੇ ਇਸ ਤੋਂ ਇਲਾਵਾ ਸ਼ਹੀਦ ਭਾਈ ਲਛਮਣ ਸਿੰਘ ਧਾਰੋਵਾਲੀ ਦੇ ਪਰਿਵਾਰ ਵੱਲੋਂ ਵਿਸ਼ੇਸ਼ ਸ਼ਖ਼ਸੀਅਤਾਂ ਨੂੰ ਸਿਰੋਪਾਓ ਤੇ ਸ੍ਰੀ ਸਾਹਿਬ ਭੇਟ ਕੀਤੇ ਗਏ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿਟੇਵੱਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸੀਨੀਅਰ ਅਕਾਲੀ ਆਗੂ ਸ. ਬਲਵਿੰਦਰ ਸਿੰਘ ਭੂੰਦੜ, ਡਾ. ਦਲਜੀਤ ਸਿੰਘ ਚੀਮਾ, ਸ. ਬਿਕਰਮ ਸਿੰਘ ਮਜੀਠੀਆ, ਜਥੇਦਾਰ ਗੁਲਜ਼ਾਰ ਸਿੰਘ ਰਣੀਕੇ, ਸ. ਗੁਰਬਚਨ ਸਿੰਘ ਬੱਬੇਹਾਲੀ, ਸ. ਵੀਰ ਸਿੰਘ ਲੋਪੋਕੇ, ਸ. ਅਮਰਪਾਲ

ਸਿੰਘ ਬੋਨੀ, ਸ. ਤਲਬੀਰ ਸਿੰਘ ਗਿੱਲ, ਸ. ਲਖਬੀਰ ਸਿੰਘ ਲੋਧੀਨੰਗਲ, ਬਾਬਾ ਬੁੱਧ ਸਿੰਘ ਨਿੱਕੇਘੁੰਮਣ, ਬਾਬਾ ਅਵਤਾਰ ਸਿੰਘ ਸੁਰਸਿੰਘ, ਦਮਦਮੀ ਟਕਸਾਲ ਵੱਲੋਂ ਬਾਬਾ ਜੀਵਾ ਸਿੰਘ, ਸ. ਸੁਖਵਿੰਦਰ ਸਿੰਘ ਮਲਕਪੁਰ, ਗਿਆਨੀ ਫੂਲਾ ਸਿੰਘ, ਗਿਆਨੀ ਪ੍ਰਣਾਮ ਸਿੰਘ, ਸੰਤ ਤੇਜਾ ਸਿੰਘ ਕਰਨਾਲ, ਬਾਬਾ ਸ਼ਰਨਜੀਤ ਸਿੰਘ ਨਾਨਕਸਰ ਸੀਂਗੜਾ, ਸ. ਸਤਵਿੰਦਰ ਸਿੰਘ ਟੌਹੜਾ, ਸ. ਅਜਮੇਰ ਸਿੰਘ ਖੇੜਾ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਾਮ ਸਿੰਘ, ਸ. ਗੁਰਨਾਮ ਸਿੰਘ ਜੱਸਲ, ਸ. ਹਰਪਾਲ ਸਿੰਘ ਜੱਲ੍ਹਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਬਲਜੀਤ ਸਿੰਘ ਜਲਾਲਉਸਮਾਂ, ਸ. ਸੁਰਜੀਤ ਸਿੰਘ ਰਾਏਪੁਰ, ਸ. ਅਮਰੀਕ ਸਿੰਘ ਵਿਛੋਆ, ਭਾਈ ਅਜਾਇਬ ਸਿੰਘ ਅਭਿਆਸੀ, ਬੀਬੀ ਜੋਗਿੰਦਰ ਕੌਰ, ਸ. ਸੁਖਵਰਸ਼ ਸਿੰਘ ਪੰਨੂ, ਸ. ਜੋਧ ਸਿੰਘ ਸਮਰਾ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਕੁਲਵੰਤ ਸਿੰਘ ਮੰਨਣ, ਸ. ਰਣਜੀਤ ਸਿੰਘ ਕਾਹਲੋਂ, ਸ. ਬਿਕਰਮਜੀਤ ਸਿੰਘ ਕੋਟਲਾ, ਸ. ਗੁਰਿੰਦਰ ਸਿੰਘ ਸ਼ਾਮਪੁਰਾ, ਸ. ਰਤਨ ਸਿੰਘ ਜੱਫਰਵਾਲ, ਬਾਬਾ ਸੁਖਵਿੰਦਰ ਸਿੰਘ ਅਗਵਾਨ, ਸ. ਗੁਰਪ੍ਰਤਾਪ ਸਿੰਘ ਟਿੱਕਾ, ਕੈਪਟਨ ਬਲਬੀਰ ਸਿੰਘ, ਸ. ਮਲਕੀਤ ਸਿੰਘ ਏ.ਆਰ., ਸ. ਸੁਖਜਿੰਦਰ ਸਿੰਘ ਸੋਨੂੰ ਲੰਗਾਹ, ਸ. ਪਰਮਵੀਰ ਸਿੰਘ ਲਾਡੀ, ਸ. ਜਸਪ੍ਰੀਤ ਸਿੰਘ ਰਾਣਾ, ਸ. ਬਲਬੀਰ ਸਿੰਘ ਬਿੱਟੂ, ਸ. ਗੁਰਪ੍ਰਤਾਪ ਸਿੰਘ ਹੁਸ਼ਿਆਰਪੁਰ, ਸ. ਇੰਦਰਜੀਤ ਸਿੰਘ ਰੰਧਾਵਾ, ਬੀਬੀ ਪਰਮਜੀਤ ਕੌਰ ਛਾਬੜਾ, ਸ. ਸੁਖਬੀਰ ਸਿੰਘ ਵਾਹਲਾ, ਸ. ਜਸਬੀਰ ਸਿੰਘ ਘੁੰਮਣ, ਸ. ਰਾਜਿੰਦਰ ਸਿੰਘ ਪਦਮ, ਬੀਬੀ ਸ਼ਰਨਜੀਤ ਕੌਰ, ਬੀਬੀ ਬਲਜੀਤ ਕੌਰ, ਸ. ਕੰਵਲਪ੍ਰੀਤ ਸਿੰਘ ਕਾਕੀ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ ਆਦਿ ਮੌਜੂਦ ਸਨ। ੨੧ ਫਰਵਰੀ

# 400ਸਾਲਾ ਪ੍ਰਕਾਸ਼ ਸ਼ਤਾਬਦੀ ਦਾ ਮੁੱਖ ਸਮਾਗਮ ਸ੍ਰੀ ਅੰਮ੍ਰਿਤਸਰ ਵਿਖੇ ਹੋਵੇਗਾ –ਬੀਬੀ ਜਗੀਰ ਕੌਰ

ਅੰਮ੍ਰਿਤਸਰ- ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੀ ਚਾਰ ਸੌ ਸਾਲਾ ਪ੍ਰਕਾਸ਼ ਪੁਰਬ ਸ਼ਤਾਬਦੀ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਮੁੱਖ ਸਮਾਗਮ ੧ ਮਈ ੨੦੨੧ ਨੂੰ ਸ੍ਰੀ ਅੰਮ੍ਰਿਤਸਰ ਵਿਖੇ ਹੋਵੇਗਾ। ਇਸ ਬਾਰੇ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਨੌਵੇਂ ਪਾਤਸ਼ਾਹ ਜੀ ਦਾ ਪ੍ਰਕਾਸ਼ ਅਸਥਾਨ ਗੁਰਦੁਆਰਾ ਗੁਰੂ ਕੇ ਮਹਿਲ ਸ੍ਰੀ ਅੰਮ੍ਰਿਤਸਰ ਵਿਖੇ ਸਥਿਤ ਹੈ ਅਤੇ ਸ਼ਤਾਬਦੀ ਦਾ ਮੁੱਖ ਸਮਾਗਮ ਵੀ ਅੰਮ੍ਰਿਤਸਰ ਵਿਖੇ ਹੀ ਕੀਤਾ ਜਾਵੇਗਾ। ਇਸ ਤੋਂ ਇਲਾਵਾ ਗੁਰੂ ਸਾਹਿਬ ਨਾਲ ਸਬੰਧਤ ਇਤਿਹਾਸ ਅਸਥਾਨ ਗੁਰਦੁਆਰਾ ਬਾਬਾ ਬਕਾਲਾ ਸਾਹਿਬ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ, ਤਖ਼ਤ ਸ੍ਰੀ ਦਮਦਮਾ ਸਾਹਿਬ ਸਮੇਤ ਦੇਸ਼ ਦੇ ਵੱਖ-ਵੱਖ ਥਾਵਾਂ 'ਤੇ ਵੀ ਸਮਾਗਮ ਆਯੋਜਿਤ ਕੀਤੇ ਜਾਣਗੇ। ਉਨ੍ਹਾਂ ਦੱਸਿਆ ਕਿ ਸ਼ਤਾਬਦੀ ਸਮਾਗਮਾਂ ਦੌਰਾਨ ਸੰਗਤ ਨੂੰ ਗੁਰਬਾਣੀ ਉਚਾਰਨ ਦੀ ਜਾਣਕਾਰੀ ਦੇਣ ਲਈ ਪਾਠ ਬੋਧ ਸਮਾਗਮ ਵਿਸ਼ੇਸ਼ ਤੌਰ 'ਤੇ ਕੀਤੇ ਜਾ ਰਹੇ ਹਨ। ਇਸ ਤੋਂ ਇਲਾਵਾ ਇਸਤਰੀ ਗੁਰਮਤਿ ਸਮਾਗਮ, ਸੈਮੀਨਾਰ, ਨਗਰ ਕੀਰਤਨ, ਸਕੂਲਾਂ ਕਾਲਜਾਂ ਅੰਦਰ ਗੁਰਮਤਿ ਮੁਕਾਬਲੇ, ਰੌਸ਼ਨੀ ਤੇ ਅਵਾਜ਼ ਅਧਾਰਿਤ ਪ੍ਰੋਗਰਾਮ ਆਦਿ ਵਿਸ਼ੇਸ਼ ਹੋਣਗੇ।

ਉਨ੍ਹਾਂ ਦੱਸਿਆ ਕਿ ਗੁਰਦੁਆਰਾ ਸਾਹਿਬ ਪਾਤਸ਼ਾਹੀ ਨੌਵੀਂ ਬਾਬਾ ਬਕਾਲਾ ਸਾਹਿਬ ਵਿਖੇ ੧੪ ਫ਼ਰਵਰੀ ਤੋਂ ਚੱਲ ਰਹੇ ਪਾਠ ਬੋਧ ਸਮਾਗਮ ਦੀ ਸੰਪੂਰਨਤਾ ੧੬ ਮਾਰਚ ਨੂੰ ਹੋਵੇਗੀ ਅਤੇ ੧੭ ਮਾਰਚ ਨੂੰ ਮਾਤਾ ਨਾਨਕੀ ਜੀ ਇਸਤਰੀ ਗੁਰਮਤਿ ਸੰਮੇਲਨ ਕੀਤਾ ਜਾਵੇਗਾ। ਇਥੇ ੧੮ ਮਾਰਚ ਨੂੰ ਵਿਸ਼ੇਸ਼ ਸਮਾਗਮ

ਦੌਰਾਨ ਪੰਥ ਦੀ ਪ੍ਰਮੁੱਖ ਸ਼ਖ਼ਸੀਅਤਾਂ ਸ਼ਿਰਕਤ ਕਰਨਗੀਆਂ। ਉਨ੍ਹਾਂ ਦੱਸਿਆ ਕਿ ਇਸੇ ਤਰ੍ਹਾਂ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ ਅਤੇ ਤਖਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਵਿਖੇ ਵੀ ਵਿਸ਼ੇਸ਼ ਗੁਰਮਤਿ ਸਮਾਗਮ ਹੋਣਗੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਸ੍ਰੀ ਅੰਮ੍ਰਿਤਸਰ ਵਿਖੇ ਵੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ 'ਚ ਸਮਾਗਮ ਰੱਖੇ ਜਾਣਗੇ। ਸ੍ਰੀ ਅੰਮ੍ਰਿਤਸਰ ਵਿਖੇ ਹੀ ੧ ਮਈ ਨੂੰ ਸ਼ਤਾਬਦੀ ਦਾ ਮੁੱਖ ਸਮਾਗਮ ਕੀਤਾ ਜਾਵੇਗਾ। ਉਨ੍ਹਾਂ ਦੱਸਿਆ ਕਿ ਸ਼ਤਾਬਦੀ ਸਬੰਧੀ ਕਰਵਾਇਆ ਜਾਣ ਵਾਲਾ ਮੁੱਖ ਸਮਾਗਮ ਸ੍ਰੀ ਅੰਮ੍ਰਿਤਸਰ ਵਿਖੇ ਕਿਸੇ ਖੁੱਲ੍ਹੇ ਸਥਾਨ 'ਤੇ ਵਿਸ਼ਾਲ ਪੰਡਾਲ ਵਿਚ ਹੋਵੇਗਾ। ਉਨ੍ਹਾਂ ਕਿਹਾ ਕਿ ਇਸ ਸਮਾਗਮ ਦੌਰਾਨ ਦੇਸ਼ ਵਿਦੇਸ਼ਾਂ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਸੰਗਤਾਂ ਹਾਜ਼ਰੀ ਭਰ ਕੇ ਗੁਰੂ ਸਾਹਿਬ ਜੀ ਨੂੰ ਸ਼ਰਧਾ ਭੇਟ ਕਰਨਗੀਆਂ। ਬੀਬੀ ਜਗੀਰ ਕੌਰ ਨੇ ਇਹ ਜਾਣਕਾਰੀ ਵੀ ਦਿੱਤੀ ਕਿ ਸੰਗਤਾਂ ਵੱਲੋਂ ਆਰੰਭ ਕੀਤੇ ਗਏ ਹਜ਼ਾਰਾਂ ਸਹਿਜ ਪਾਠ ਦੇ ਭੋਗ ਪਾਠ ਬੋਧ ਸਮਾਗਮਾਂ ਦੀ ਸੰਪੂਰਨਤਾ ਸਮੇਂ ਹਰ ਸਥਾਨ ਪਾਏ ਜਾਣਗੇ। ਉਨ੍ਹਾਂ ਇਹ ਵੀ ਦੱਸਿਆ ਕਿ ਵੱਖ-ਵੱਖ ਵਿਦਿਅਕ ਅਦਾਰਿਆਂ ਵਿਚ ਸੈਮੀਨਾਰ ਆਰੰਭ ਦਿੱਤੇ ਗਏ ਹਨ ਜਿਸ ਤਹਿਤ ਅਗਲੇ ਦਿਨਾਂ ਅੰਦਰ ਸ੍ਰੀ ਅੰਮ੍ਰਿਤਸਰ, ਜਲੰਧਰ, ਗੜ੍ਹਸ਼ੰਕਰ, ਪਟਿਆਲਾ, ਸ੍ਰੀ ਫ਼ਤਹਿਗੜ੍ਹ ਸਾਹਿਬ, ਤਲਵੰਡੀ ਸਾਬੋ, ਲੁਧਿਆਣਾ, ਸ੍ਰੀ ਅਨੰਦਪੁਰ ਸਾਹਿਬ, ਅੰਬਾਲਾ ਆਦਿ ਥਾਵਾਂ 'ਤੇ ਸੈਮੀਨਾਰ ਹੋਣਗੇ। ਗੁਰਮਤਿ ਸਮਾਗਮਾਂ ਬਾਰੇ ਉਨ੍ਹਾਂ ਦੱਸਿਆ ਕਿ ਇਹ ਪੰਜਾਬ ਤੋਂ ਇਲਾਵਾ ਕਾਨ੍ਹਪੁਰ, ਬੰਗਲਾ ਦੇਸ਼, ਨਾਨਕਮਤਾ, ਦਿੱਲੀ, ਧਮਧਾਨ ਸਾਹਿਬ ਹਰਿਆਣਾ, ਪਟਨਾ ਸਾਹਿਬ ਸਮੇਤ ਹੋਰਨਾਂ ਥਾਵਾਂ 'ਤੇ ਹੋਣਗੇ। ਉਨ੍ਹਾਂ ਕਿਹਾ ਕਿ ਚਾਰ ਸੌ ਸਾਲਾ ਪ੍ਰਕਾਸ਼ ਸ਼ਤਾਬਦੀ ਪੰਥਕ ਜਾਹੋ-ਜਲਾਲ ਨਾਲ ਮਨਾਈ ਜਾਵੇਗੀ ਅਤੇ ਇਸ ਸਬੰਧੀ ਕੀਤੇ ਜਾਣ ਵਾਲੇ ਸਾਰੇ ਸਮਾਗਮ ਯਾਦਗਾਰੀ ਹੋਣਗੇ। ੨੩ ਫ਼ਰਵਰੀ

# ਸ੍ਰੀ ਗੁਰੂ ਹਰਿਰਾਇ ਸਾਹਿਬ ਦੇ ਪ੍ਰਕਾਸ਼ ਦਿਹਾੜੇ ਦੀ ਬੀਬੀ ਜਗੀਰ ਕੌਰ ਨੇ ਸੰਗਤ ਨੂੰ ਦਿੱਤੀ ਵਧਾਈ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਤਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਦੇ ਪ੍ਰਕਾਸ਼ ਦਿਹਾੜੇ ਦੀ ਸੰਗਤ ਨੂੰ ਹਾਰਦਿਕ ਮੁਬਾਰਕਬਾਦ ਦਿੱਤੀ ਹੈ। ਉਨ੍ਹਾਂ ਆਪਣੇ ਵਧਾਈ ਸੰਦੇਸ਼ ਵਿਚ ਕਿਹਾ ਕਿ ਗੁਰੂ ਸਾਹਿਬ ਨੇ ਅਧਿਆਤਮਕ ਅਗਵਾਈ ਦੇ ਨਾਲ ਨਾਲ ਮਾਨਵਤਾ ਦੀ ਸੇਵਾ ਲਈ ਲਈ ਵੀ ਸਮਾਜ ਦਾ ਮਾਰਗ ਦਰਸ਼ਨ ਕੀਤਾ। ਗੁਰੂ ਸਾਹਿਬ ਦਾ ਜੀਵਨ ਸਮਾਜ ਨੂੰ ਸੁਖਾਵਾਂ ਬਣਾਉਣ ਲਈ ਮਨੁੱਖਤਾ ਲਈ ਰਾਹ ਦਸੇਰਾ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਗੁਰੂ ਹਰਿਰਾਇ ਸਾਹਿਬ ਬੇਹੱਦ ਕੋਮਲ ਚਿੱਤ ਅਤੇ ਕੁਦਰਤ ਨੂੰ ਪਿਆਰ ਕਰਨ ਵਾਲੇ ਸਨ। ਉਨ੍ਹਾਂ ਕਿਹਾ ਕਿ ਅੱਜ ਜਦੋਂ ਸਮਾਜ ਅੰਦਰ ਕਰਮਕਾਡਾਂ ਤੇ ਧਰਮ ਦੇ ਨਾਂ 'ਤੇ ਅਰਥਹੀਣ ਮਾਨਤਾਵਾਂ ਦਾ ਚਲਨ ਵੱਧ ਰਿਹਾ ਹੈ ਤਾਂ ਇਸ ਸਮੇਂ ਸਤਵੇਂ ਪਾਤਸ਼ਾਹ ਜੀ ਦਾ ਜੀਵਨ ਇਤਿਹਾਸ ਤੇ ਉਨ੍ਹਾਂ ਵੱਲੋਂ ਦਿੱਤੀਆਂ ਗਈਆਂ ਸੇਧਾਂ ਵੱਡਾ ਮਹੱਤਵ ਰੱਖਦੀਆਂ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਗੁਰੂ ਸਾਹਿਬ ਦੇ ਪ੍ਰਕਾਸ਼ ਦਿਹਾੜੇ ਮੌਕੇ ਉਨ੍ਹਾਂ ਨੂੰ ਨਤਮਸਤਕ ਹੁੰਦਿਆਂ ਸਮਾਜਿਕ ਤੇ ਭਾਈਚਾਰਕ ਇੱਕਜੁਟਤਾ ਲਈ ਸਭ ਨੂੰ ਮਿਲ ਕੇ ਕਾਰਜਸ਼ੀਲ ਹੋਣ ਦੀ ਅਪੀਲ ਕੀਤੀ। ੨੪ ਫਰਵਰੀ

# ਪੰਜਾਬ ਐਂਡ ਸਿੰਧ ਬੈਂਕ ਦੇ ਐਮਡੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

ਅੰਮ੍ਰਿਤਸਰ- ਪੰਜਾਬ ਐਂਡ ਸਿੰਧ ਬੈਂਕ ਦੇ ਮੈਨੇਜਿੰਗ ਡਾਇਰੈਕਟਰ ਸ੍ਰੀ ਐਸ. ਕ੍ਰਿਸ਼ਨਨ ਨੇ ਸੱਚਖੰਡ

ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਨਤਮਸਤਕ ਹੋ ਕੇ ਆਪਣੀ ਸ਼ਰਧਾ ਦਾ ਪ੍ਰਗਟਾਵਾ ਕੀਤਾ। ਉਨ੍ਹਾਂ ਪਾਵਨ ਅਸਥਾਨ ਵਿਖੇ ਗੁਰਬਾਣੀ ਕੀਰਤਨ ਸਰਵਣ ਕੀਤਾ। ਸ੍ਰੀ ਐਸ ਕ੍ਰਿਸ਼ਨਨ ਨੂੰ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੈਨੇਜਰ ਸ. ਮੁਖਤਾਰ ਸਿੰਘ, ਓ.ਐਸ.ਡੀ. ਸ. ਸਤਬੀਰ ਸਿੰਘ ਧਾਮੀ ਅਤੇ ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਨੇ ਸਾਂਝੇ ਤੌਰ 'ਤੇ ਗੁਰੂ ਬਖਸ਼ਿਸ਼ ਸਿਰੋਪਾਓ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਸ੍ਰੀ ਐਸ ਕ੍ਰਿਸ਼ਨਨ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਮਾਨਵਤਾ ਲਈ ਅਧਿਆਤਮਕ ਅਗਵਾਈ ਦੇਣ ਵਾਲੇ ਮਹਾਨ ਅਸਥਾਨ ਹੈ ਅਤੇ ਉਨ੍ਹਾਂ ਨੂੰ ਇਥੇ ਨਤਮਸਤਕ ਹੋ ਕੇ ਮਾਨਸਿਕ ਸ਼ਾਂਤੀ ਮਿਲੀ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਨੇ ਕਿਹਾ ਕਿ ਪੰਜਾਬ ਐਂਡ ਸਿੰਧ ਬੈਂਕ ਲੋਕਾਂ ਨੂੰ ਲੰਮੇ ਅਰਸੇ ਤੋਂ ਸੇਵਾਵਾਂ ਪ੍ਰਦਾਨ ਕਰ ਰਿਹਾ ਹੈ ਅਤੇ ਇਸ ਬੈਂਕ ਵੱਲੋਂ ਗੁਰੂ ਘਰ ਦੇ ਕਾਰਜਾਂ ਨੂੰ ਹਮੇਸ਼ਾ ਪਹਿਲ ਦਿੱਤੀ ਜਾਂਦੀ ਹੈ। ਇਸ ਮੌਕੇ ਪੰਜਾਬ ਐਂਡ ਸਿੰਧ ਬੈਂਕ ਦੇ ਈ.ਡੀ. ਸ੍ਰੀ ਅਜੀਤ ਕੁਮਾਰ ਦਾਸ, ਜੀਐਮਸੀ ਸ੍ਰੀ ਰਵੀ ਮਹਿਰਾ, ਮੈਨੇਜਰ ਸ. ਕਰਮਜੀਤ ਸਿੰਘ ਤੇ ਸ. ਅਮਨਦੀਪ ਸਿੰਘ ਵੀ ਮੌਜੂਦ ਸਨ। ੧੨ ਫਰਵਰੀ

## ਬੀਬੀ ਜਗੀਰ ਕੌਰ ਨੇ ਬਰਨਾਲਾ ਦੇ ਗੁਰਦੁਆਰਾ ਸਾਹਿਬ 'ਚ ਅੱਗ ਲੱਗਣ 'ਤੇ ਪ੍ਰਗਟਾਇਆ ਅਫ਼ਸੋਸ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸ਼ਾਰਟ ਸਰਕਟ ਕਾਰਨ ਬਰਨਾਲਾ ਦੇ ਇਕ ਗੁਰਦੁਆਰਾ ਸਾਹਿਬ 'ਚ ਅੱਗ ਲੱਗਣ ਦੀ ਘਟਨਾ 'ਤੇ ਅਫ਼ਸੋਸ ਪ੍ਰਗਟ ਕਰਦਿਆਂ ਦੇਸ਼ ਵਿਦੇਸ਼ ਦੀਆਂ ਸੰਗਤਾਂ ਨੂੰ ਪ੍ਰਬੰਧਕੀ ਸਾਵਧਾਨੀ ਵਰਤਣ ਦੀ ਅਪੀਲ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਜਾਰੀ ਇਕ ਬਿਆਨ ਵਿਚ ਕਿਹਾ ਕਿ ਬਰਨਾਲਾ ਦੇ ਬਾਜਵਾ ਪੱਤੀ ਵਿਚ ਸਥਿਤ ਗੁਰਦੁਆਰਾ ਸਾਹਿਬ ਅੰਦਰ ਅੱਗ ਲੱਗਣ ਕਾਰਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਅਗਨ ਭੇਟ ਹੋਣਾ ਬੇਹੱਦ ਦੁਖਦਾਈ ਹੈ। ਉਨ੍ਹਾਂ ਕਿਹਾ ਕਿ ਗੁਰਦੁਆਰਾ ਪ੍ਰਬੰਧਕਾਂ ਨੂੰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬਿਜਲੀ ਦੇ ਸਰਕਟ ਦਰੁਸਤ ਰੱਖਣ ਲਈ ਲੜੀਆਂ ਆਦਿ ਨਾ ਲਗਾਉਣ ਲਈ ਕਈ ਵਾਰ ਅਪੀਲਾਂ ਕੀਤੀਆਂ ਗਈਆਂ ਹਨ ਅਤੇ ਇਸ ਤੋਂ ਇਲਾਵਾ ਪ੍ਰਚਾਰਕਾਂ ਵੱਲੋਂ ਵੀ ਗੁਰੂ ਘਰਾਂ 'ਚ ਬਿਜਲੀ ਦੀ ਸਪਲਾਈ ਸਬੰਧੀ ਸੁਚੇਤ ਰਹਿਣ ਲਈ ਪ੍ਰੇਰਿਆ ਜਾਂਦਾ ਹੈ, ਪਰੰਤੂ ਫਿਰ ਵੀ ਅਜਿਹੀਆਂ ਮੰਦਭਾਗੀਆਂ ਘਟਨਾਵਾਂ ਦਾ ਵਾਪਰਨਾ ਚਿੰਤਾਜਨਕ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਪ੍ਰਬੰਧਕਾਂ ਦੀ ਇਹ ਪਹਿਲੀ ਜ਼ੁੰਮੇਵਾਰੀ ਬਣਦੀ ਹੈ ਕਿ ਕਿਸੇ ਵੀ ਤਰ੍ਹਾਂ ਦੀ ਅਣਸੁਖਾਵੀਂ ਘਟਨਾ ਪ੍ਰਤੀ ਬੇਹੱਦ ਚੇਤੰਨ ਰੂਪ ਵਿਚ ਸੇਵਾ ਸੰਭਾਲ ਕੀਤੀ ਜਾਵੇ। ਉਨ੍ਹਾਂ ਗੁਰੂ ਘਰਾਂ ਦੀਆਂ ਪ੍ਰਬੰਧਕ ਕਮੇਟੀਆਂ ਅਤੇ ਸੰਗਤਾਂ ਨੂੰ ਅਪੀਲ ਕੀਤੀ ਕਿ ਬਿਜਲੀ ਦੇ ਉਪਕਰਣਾਂ ਅਤੇ ਵਾਇਰਿੰਗ ਦਾ ਨਰੀਖਣ ਕਰਦਿਆਂ ਸਾਵਧਾਨੀਆਂ ਵਰਤਣ। ਉਨ੍ਹਾਂ ਕਿਹਾ ਕਿ ਕਿਸੇ ਵੀ ਬਿਜਲੀ ਉਪਕਰਣ ਨੂੰ ਲਗਾਤਾਰ ਚਲਦਾ ਨਾ ਰਹਿਣ ਦਿੱਤਾ ਜਾਵੇ ਅਤੇ ਗੁਰਦੁਆਰਾ ਸਾਹਿਬਾਨ ਅੰਦਰ ਹਰ ਸਮੇਂ ਸੇਵਾਦਾਰ ਨਿਗਰਾਨੀ ਲਈ ਹਾਜ਼ਰ ਰਹੇ। ੨੫ ਫਰਵਰੀ

## ਸ. ਸਤਬੀਰ ਸਿੰਘ ਦਰਦੀ ਦੇ ਚਲਾਣੇ 'ਤੇ ਬੀਬੀ ਜਗੀਰ ਕੌਰ ਤੇ ਹੋਰਾਂ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਚੜ੍ਹਦੀ ਕਲਾ ਗਰੁੱਪ ਦੇ ਡਾਇਰੈਕਟਰ ਅਤੇ ਚੜ੍ਹਦੀ ਕਲਾ ਟਾਈਮ ਟੀ.ਵੀ. ਦੇ ਐਮ.ਡੀ.

ਸ. ਸਤਬੀਰ ਸਿੰਘ ਦਰਦੀ ਦੇ ਅਕਾਲ ਚਲਾਣਾ ਕਰ ਜਾਣ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਬੀਬੀ ਜਗੀਰ ਕੌਰ ਨੇ ਸ. ਸਤਬੀਰ ਸਿੰਘ ਦੇ ਪਿਤਾ ਸੀਨੀਅਰ ਜਰਨਲਿਸਟ ਅਤੇ ਚੜ੍ਹਦੀ ਕਲਾ ਗਰੁੱਪ ਦੇ ਚੇਅਰਮੈਨ ਸ. ਜਗਜੀਤ ਸਿੰਘ ਦਰਦੀ ਅਤੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕੀਤੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਨੌਜਵਾਨ ਉਮਰ ਵਿਚ ਸ. ਸਤਬੀਰ ਸਿੰਘ ਦਰਦੀ ਦੇ ਤੁਰ ਜਾਣ ਨਾਲ ਦਰਦੀ ਪਰਿਵਾਰ, ਚੜ੍ਹਦੀ ਕਲਾ ਗਰੁੱਪ ਅਤੇ ਪੱਤਰਕਾਰਤਾ ਦੇ ਖੇਤਰ ਨੂੰ ਵੱਡਾ ਘਾਟਾ ਪਿਆ ਹੈ। ਉਨ੍ਹਾਂ ਕਿਹਾ ਕਿ ਸ. ਸਤਬੀਰ ਸਿੰਘ ਦਰਦੀ ਗੁਰਸਿੱਖ ਪਰਿਵਾਰ ਨਾਲ ਸਬੰਧਤ ਹੋਣ ਦੇ ਨਾਤੇ ਸਿੱਖੀ ਦੇ ਪ੍ਰਚਾਰ ਪ੍ਰਸਾਰ ਲਈ ਆਪਣੇ ਪ੍ਰਸਾਰ ਮਾਧਿਅਮਾਂ ਰਾਹੀਂ ਦੇਸ਼ ਵਿਦੇਸ਼ਾਂ ਵਿਚ ਯਤਨਸ਼ੀਲ ਰਹੇ। ਉਨ੍ਹਾਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਰਿਵਾਰ ਸਮੇਤ ਸਨੇਹੀਆਂ ਨੂੰ ਭਾਣਾ ਮੰਨਣ ਦਾ ਬਲ ਦੇਣ।

ਇਸੇ ਦੌਰਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਮੁਖਤਾਰ ਸਿੰਘ ਸਮੇਤ ਹੋਰ ਅਧਿਕਾਰੀਆਂ ਨੇ ਵੀ ਦਰਦੀ ਪਰਿਵਾਰ ਨਾਲ ਸੰਵੇਦਨਾ ਪ੍ਰਗਟ ਕੀਤੀ। ੧੯ ਫ਼ਰਵਰੀ

# ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਬੀਬੀ ਭਾਨੀ ਜੀ ਦਾ ਜਨਮ ਦਿਹਾੜਾ ਮਨਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਪੰਥ ਦੀ ਮਹਾਨ ਸ਼ਖਸੀਅਤ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਮਹਿਲ ਬੀਬੀ ਭਾਨੀ ਜੀ ਦਾ ਜਨਮ ਦਿਹਾੜਾ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼ਰਧਾ ਭਾਵਨਾ ਨਾਲ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਗੁਰਦੇਵ ਸਿੰਘ ਦੇ ਜਥੇ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ ਅਤੇ ਅਰਦਾਸ ਭਾਈ ਪ੍ਰੇਮ ਸਿੰਘ ਨੇ ਕੀਤੀ। ਇਸ ਮੌਕੇ ਕਥਾ ਵਾਚਕ ਭਾਈ ਹਰਮਿਤਰ ਸਿੰਘ ਨੇ ਸੰਗਤ ਨੂੰ ਬੀਬੀ ਭਾਨੀ ਜੀ ਦੇ ਜੀਵਨ ਤੋਂ ਜਾਣੂ ਕਰਵਾਉਂਦਿਆਂ ਉਨ੍ਹਾਂ ਦੇ ਜੀਵਨ ਤੋਂ ਸੇਧ ਲੈਣ ਦੀ ਪ੍ਰੇਰਨਾ ਕੀਤੀ। ਉਨ੍ਹਾਂ ਕਿਹਾ ਕਿ ਬੀਬੀ ਭਾਨੀ ਜੀ ਦਾ ਸਾਰਾ ਜੀਵਨ ਗੁਰੂ ਸਾਹਿਬ ਦੀਆਂ ਸਿੱਖਿਆਵਾਂ ਨੂੰ ਸਮਰਪਿਤ ਸੀ। ਉਨ੍ਹਾਂ ਦਾ ਜੀਵਨ ਸੇਵਾ, ਸਿਮਰਨ, ਸੰਜਮ ਆਦਿ ਗੁਣਾਂ ਨਾਲ ਭਰਪੂਰ ਸੀ। ਭਾਈ ਹਰਮਿਤਰ ਸਿੰਘ ਨੇ ਸਿੱਖ ਬੀਬੀਆਂ ਨੂੰ ਬੀਬੀ ਭਾਨੀ ਜੀ ਦੇ ਜੀਵਨ ਸੇਧਾਂ ਅਨੁਸਾਰ ਆਪਣੇ ਬੱਚਿਆਂ ਨੂੰ ਗੁਰਸਿੱਖੀ ਨਾਲ ਜੋੜਨ ਲਈ ਯਤਨਸ਼ੀਲ ਰਹਿਣ ਦੀ ਅਪੀਲ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਮੁਖਤਾਰ ਸਿੰਘ, ਓ.ਐਸ.ਡੀ. ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਸੁਖਬੀਰ ਸਿੰਘ, ਸ. ਨਿਰਵੈਲ ਸਿੰਘ, ਮੈਨੇਜਰ ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਸ. ਨਿਸ਼ਾਨ ਸਿੰਘ, ਸ. ਲਖਬੀਰ ਸਿੰਘ, ਸ. ਮਨਜੀਤ ਸਿੰਘ ਇੰਚਾਰਜ, ਸ. ਕਾਰਜ ਸਿੰਘ ਸਮੇਤ ਸ਼੍ਰੋਮਣੀ ਕਮੇਟੀ, ਧਰਮ ਪ੍ਰਚਾਰ ਕਮੇਟੀ ਅਤੇ ਸ੍ਰੀ ਦਰਬਾਰ ਸਾਹਿਬ ਦਾ ਸਟਾਫ ਹਾਜ਼ਰ ਸੀ। ੧੯ ਫ਼ਰਵਰੀ ■

ਹਿਸਾਬ-ਕਿਤਾਬ

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਜਨਰਲ ਬੋਰਡ ਫੰਡ, ਮਹੀਨਾ ਜਨਵਰੀ ੨੦੨੧

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਅਣਦਿੱਤੀ ਤਨਖ਼ਾਹ | ੭੦੩/੨ | ੭੮੩੨੨ | ੫੧੧੨੩ |
| ੨ | ਅਮਾਨਤ ਪ੍ਰੋਫੈਸ਼ਨਲ ਟੈਕਸ (ਅਦਾਰੇ, ਧਰਮ ਪ੍ਰਚਾਰ, ਗੁ: ਸਾਹਿਬਾਨ) | ੧੨੦੧/੩ | ੫੭੪੦੦ | |
| ੩ | ਅਮਾਨਤ ਮੈਡੀਕਲ ਬੀਮਾ ਮੁਲਾਜ਼ਮਾਂ | ੩੧੬/੧ | ੬੩੪੩੬੮ | |
| ੪ | ਆਮਦਨ ਗੁ: ਗਜ਼ਟ | ੧੬੪/੧ | | ੭੪੦ |
| ੫ | ਇਲਾਹਾਬਾਦ ਬੈਂਕ ਖੱਟੜਾ ਆਹਲੂਵਾਲੀਆ ਖਾਤਾ ਨੰ. ੮੬੯੪/੧੭੯੩੦ | ੧੫੦੩/੪ | ੯੧੯੬ | ੭੭੩੯੧ |
| ੬ | ਇੰਟਰਨੈਟ | ੮੨੮/੨ | ੨੬੨੫੦ | |
| ੭ | ਇੰਨਕਮ ਟੈਕਸ ਫਰਮਾਂ | ੧੭੪੬/੪ | ੧੧੭੧੬੦ | ੧੧੨੨੪੫ |
| ੮ | ਇੰਨਕਮ ਟੈਕਸ ਮੁਲਾਜ਼ਮਾਂ | ੧੭੬੯/੪ | ੧੬੦੩੩੧੭ | ੯੬੭੭੭੨ |
| ੯ | ਐਂਟਰਟੇਨਮੈਂਟ | ੧੯੫/੧ | ੨੭੭੪੬ | |
| ੧੦ | ਐਚ.ਡੀ.ਐਫ.ਸੀ. ਬੈਂਕ ਖਾਤਾ ਨੰ. ੩੧੬੦੨੭ | ੧੬੦੧/੪ | ੪੦੯੦੨੬੯੨ | ੨੧੦੦੮੩੧੨ |
| ੧੧ | ਕਿਰਾਇਆ ਕੁਆਟਰ ਸ਼੍ਰੋਮਣੀ ਕਮੇਟੀ ਮੁਲਾਜ਼ਮਾਂ | ੧੮੩/੧ | | ੩੧੦੨੫ |
| ੧੨ | ਕੰਪਿਊਟਰ ਖਰਚ | ੩੪੩/੧ | ੪੫੩੦ | |
| ੧੩ | ਖਰਚ ਗੁ:ਗਜ਼ਟ | ੧੭੦/੧ | ੨੩੫੯੯ | |
| ੧੪ | ਖਰਚ ਗੱਡੀਆਂ (ਤੇਲ, ਮੁਰੰਮਤ, ਬੀਮਾ) | ੭੫੭/੨ | ੩੧੩੩੮੦ | ੨੬੮੦ |
| ੧੫ | ਖਰਚ ਗੱਡੀ (ਸਬ-ਆਫਿਸ ਚੰਡੀਗੜ੍ਹ) | ੩੯੨/੧ | ੩੦੯੪੦ | |
| ੧੬ | ਖਰਚ ਸਬ-ਆਫਿਸ ਚੰਡੀਗੜ੍ਹ | ੨੨੬/੧ | ੧੦੨੨੪੧੩ | |
| ੧੭ | ਖਰਚ ਸਬ-ਆਫਿਸ ਚੰਡੀਗੜ੍ਹ (ਫੁਟਕਲ) | ੧੧੦੨/੩ | ੧੪੯੬੯ | |
| ੧੮ | ਖਰਚ ਸਬ-ਆਫਿਸ ਚੰਡੀਗੜ੍ਹ (ਬਿਜਲੀ, ਪਾਣੀ, ਟੈਲੀਫੋਨ) | ੧੧੦੦/੩ | ੬੧੬੧੩ | |
| ੧੯ | ਖਰਚ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੨੩੩/੧ | ੨੧੩੪੨੮ | |
| ੨੦ | ਟੈਲੀਫੋਨ ਇੰਟਰਨਲ | ੫੧੪/੨ | ੩੯੭੪ | |
| ੨੧ | ਟੈਲੀਫੋਨ ਦਫਤਰ | ੫੦੬/੨ | ੨੬੧੧ | |
| ੨੨ | ਠੇਕਾ ਜ਼ਮੀਨ ਸ੍ਰੀ ਗੁਰੂ ਗ੍ਰੰਥ ਸਾਹਿਬ ਪਿੰਡ ਬਦਰਾ (ਬਰਨਾਲਾ) | ੩੨੯/੧ | | ੭੬੯੩੧੨ |
| ੨੩ | ਡਾਕ ਖਰਚ | ੩੫੦/੧ | ੧੦੪੫੩ | |
| ੨੪ | ਤਨਖਾਹ ਅਤੇ ਬਿੱਲ ਸਬ-ਆਫਿਸ ਕੁਰੂਕਸ਼ੇਤਰ (ਹਰਿਆਣਾ) | ੮੦੬/੨ | ੪੨੭੯੬੦ | |
| ੨੫ | ਤਨਖਾਹ ਇੰਸਪੈਕਸ਼ਨ ਵਿਭਾਗ | ੫੩੪/੨ | ੫੧੧੫੯੨੮ | |

| | | | | |
|---|---|---|---|---|
| ੨੬ | ਤਨਖਾਹ ਜਨਰਲ ਵਿਭਾਗ ਕਲਰਕ | ੫੨੬/੨ | ੧੫੬੧੫੩੯੦ | |
| ੨੭ | ਤਨਖਾਹ ਸਟਾਫ ਆਨ ਡੈਪੂਟੇਸ਼ਨ | ੫੫੭/੨ | ੨੩੬੩੧੨ | ੧੫੮੯੮੫ |
| ੨੮ | ਦਸਵੰਧ ਗੁ: ਸਾਹਿਬਾਨ ਦਫਾ ੮੫ ਤੋਂ | ੧੬/੧ | ੧੪੪੦੦੦੦ | ੩੦੦੧੩੨੧੯ |
| ੨੯ | ਦਸਵੰਧ ਗੁ:ਸਾਹਿਬਾਨ ੮੭ ਤੋਂ | ੧੧੮/੧ | | ੩੧੧੫੯੭੫ |
| ੩੦ | ਪਬਲੀਸਿਟੀ | ੩੦੩/੧ | ੧੨੮੩੬੮ | |
| ੩੧ | ਪ੍ਰੋਫੈਸ਼ਨਲ ਟੈਕਸ | ੧੧੯੦/੩ | ੭੪੦੦ | ੫੬੮੦੦੦ |
| ੩੨ | ਪੇਸ਼ਗੀ ਜਨਰਲ | ੧੦੧੫/੩ | ੧੪੧੯੩੦੭ | ੨੮੮੫੪੩੯ |
| ੩੩ | ਪੇਸ਼ਗੀ ਬੀਮਾ ਮੁਲਾਜ਼ਮਾਂ | ੨੦੭/੧ | ੧੪੮੬੮੦ | ੧੦੪੦੪੬੮ |
| ੩੪ | ਪੰਜਾਬ ਐਂਡ ਸਿੰਧ ਬੈਂਕ ਖਾਤਾ ਨੰ. ੨੧੨੩ | ੧੫੫੨/੪ | ੮੧੯੯੯੭੩ | ੧੦੫੭੭੯੨੨ |
| ੩੫ | ਪੰਜਾਬ ਨੈਸ਼ਨਲ ਬੈਂਕ ਮਾਤਾ ਗੰਗਾ ਜੀ ਨਿਵਾਸ | | | |
| | ਖਾਤਾ ਨੰ. ੫੭੪੪ | ੧੬੧੭/੪ | ੬੬੬੪੯੯੩ | |
| ੩੬ | ਫੁਟਕਲ | ੩੨੫/੧ | ੪੬੧੦੭ | ੯੬੪੨੪ |
| ੩੭ | ਬੀਮਾ ਮੁਲਾਜ਼ਮਾਂ | ੨੧੪/੧ | ੧੪੮੬੮੦ | |
| ੩੮ | ਬੀਮਾ ਮੈਂਬਰ ਸਾਹਿਬਾਨ (ਮੈਡੀਕਲ+ਐਕਸੀਡੈਂਟਲ) | ੨੧੮/੧ | ੧੧੫੪੪੪ | ੪੦੨੭ |
| ੩੯ | ਬੈਂਕ ਆਫ ਇੰਡੀਆ ਖਾਤਾ ਨੰ. ੪੬੧੨ | ੧੬੮੭/੪ | ੮੦੦੦ | ੩੯੦੦੦ |
| ੪੦ | ਮੁਰੰਮਤ ਸਮਾਨ | ੨੬੯/੧ | ੨੨੬੭੫ | |
| ੪੧ | ਮੁਕੱਦਮੇ ਸਮੇਤ ਖਰਚਾ ਜੁਡੀਸ਼ਲ ਕਮਿਸ਼ਨ | ੨੮੫/੧ | ੩੬੨੪੬੩੯ | |
| ੪੨ | ਰੌਸ਼ਨੀ | ੮੧੭/੨ | ੨੧੭੪੮੨੯ | |
| ੪੩ | ਲੈਣ-ਦੇਣ ਟਰੱਸਟ ਫੰਡ | ੭੧੮/੨ | | ੨੦੪੧੨੩੧ |
| ੪੪ | ਲੈਣ-ਦੇਣ ਧਰਮ ਪ੍ਰਚਾਰ ਕਮੇਟੀ | ੭੯੫/੨ | | ੫੬੧੬੬੪੫ |
| ੪੫ | ਲੈਣ-ਦੇਣ ਸ੍ਰੀ ਦਰਬਾਰ ਸਾਹਿਬ | ੭੯੭/੨ | | ੪੭੯੩੭੭੪ |
| ੪੬ | ਵਰਦੀਆਂ ਮੁਲਾਜ਼ਮਾਂ | ੬੯੧/੨ | ੨੬੯੭੧੫ | |
| ੪੭ | ਵਿਕਰੀ ਸਟਾਕ ਸਟੇਸ਼ਨਰੀ | ੧੫੫/੧ | | ੨੮੮੨ |
| ੪੮ | ਸ/ਖਰਚ ਪ੍ਰਧਾਨ ਸਾਹਿਬ ਅਤੇ ਮੈਂਬਰ ਸਾਹਿਬਾਨ | ੬੭੩/੨ | ੧੭੮੦੪੬ | |
| ੪੯ | ਸਟਾਕ ਵਰਦੀਆਂ ਮੁਲਾਜ਼ਮਾਂ | ੬੯੩/੨ | | ੬੦੩੮ |
| ੫੦ | ਸਟੇਟ ਬੈਂਕ ਆਫ ਇੰਡੀਆ ਖਾਤਾ ਨੰ. | | | |
| | ੬੫੦੨੨੧੬੭੦੭੫ | ੧੬੫੩/੪ | ੬੧੪੬੪੬੧ | ੧੨੬੮੫੪੪੦ |
| ੫੧ | ਸਟੇਸ਼ਨਰੀ ਦਫਤਰ | ੨੪੯/੧ | ੧੧੫੮੬੪ | |
| ੫੨ | ਸਫਰ ਖਰਚ ਮੁਲਾਜ਼ਮਾਂ | ੬੨੪/੨ | ੫੬੭੫੫੨ | |
| ੫੩ | ਸਬ-ਆਫਿਸ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ | | | |
| | ਸ੍ਰੀ ਅਨੰਦਪੁਰ ਸਾਹਿਬ | ੩੭੫/੧ | ੨੮੪੪੭੬ | |
| ੫੪ | ਸਬ-ਆਫਿਸ ਤਲਵੰਡੀ ਸਾਬੋ ਬਠਿੰਡਾ | ੩੭੦/੧ | ੩੮੯੬੩੮ | |
| ੫੫ | ਸਮਾਨ ਤੇ ਫਰਨੀਚਰ ਦਫਤਰ | ੨੫੯/੧ | ੬੨੦੦੦ | |
| ੫੬ | ਸਹਾਇਤਾ ਗਰੀਬ ਬੱਚਿਆਂ ਦੀ ਪੜ੍ਹਾਈ | ੧੦੪੯/੩ | ੧੪੧੫੦੦ | |
| ੫੭ | ਸਹਾਇਤਾ ਮੀਰੀ ਪੀਰੀ ਮੈਡੀਕਲ ਕਾਲਜ ਸ਼ਾਹਬਾਦ | | | |

| | | | | |
|---|---|---|---|---|
| | ਮਾਰਕੰਡਾ, ਹਰਿਆਣਾ | ੭੮੫/੨ | ੯੦੦੦੦੦੦ | ੧੧੬੪੯੧੫੯ |
| ੫੮ | ਸਹਾਇਤਾ ਸ੍ਰੀ ਗੁਰੂ ਗ੍ਰੰਥ ਸਾਹਿਬ ਮੈਮੋਰੀਅਲ ਟਰੱਸਟ, | | | |
| | ਫਤਹਿਗੜ੍ਹ ਸਾਹਿਬ | ੭੯੦/੨ | | ੭੦੦੦੦੦ |
| ੫੯ | ਸੀ.ਸੀ.ਟੀ.ਵੀ. ਕੈਮਰੇ | ੩੫੫/੧ | ੫੨੯੧੧ | |
| ੬੦ | ਸੂਦ ਬੈਂਕਾਂ | ੧੭੦੮/੪ | | ੯੩੯੬ |
| ੬੧ | ਸੌ ਸਾਲਾ ਸਥਾਪਨਾ ਦਿਵਸ ਸ਼੍ਰੋਮਣੀ ਕਮੇਟੀ | ੧੩੦੮/੩ | ੧੦੭੭੩੦੦ | |
| | | **ਜੋੜ:-** | **੧੦੮੯੮੮੫੦੯** | **੧੦੯੦੨੩੯੨੪** |
| | | **ਹੱਥ ਦੀ ਬਾਕੀ:-** | **੬੪੬੯੨੧** | **੬੧੧੫੦੬** |
| | | **ਕੁੱਲ ਜੋੜ:-** | **੧੦੯੬੩੫੪੩੦** | **੧੦੯੬੩੫੪੩੦** |

**ਸਹੀ/-** **ਸਹੀ/-**

**ਚੀਫ਼ ਅਕਾਊਂਟੈਂਟ,** **ਮੀਤ:ਐਡੀ:ਸਕੱਤਰ,**

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

# ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਧਰਮ ਪ੍ਰਚਾਰ ਕਮੇਟੀ, ਮਹੀਨਾ ਜਨਵਰੀ ੨੦੨੧

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਧਾਰਮਿਕ ਫੰਡ ੮੫ | ੨੮ | ੦ | ੬੧੨੨੩੩੪੯ |
| ੨ | ਧਾਰਮਿਕ ਫੰਡ ੮੭ | ੯੧ | ੦ | ੨੩੪੭੬੬੦ |
| ੩ | ਪ੍ਰਚਾਰ ਸਹਾਇਤਾ | ੧੧੬ | ੦ | ੨੭੨੮੫੦ |
| ੪ | ਸੂਦ ਬੈਂਕਾਂ | ੧੫੧ | ੦ | ੮੭੯੪੭੦੦ |
| ੫ | ਧਾਰਮਿਕ ਪ੍ਰੀਖਿਆ ਵਜ਼ੀਫੇ | ੧੭੧ | ੬੦੩੩੫੪ | ੮੮੪੯੦ |
| ੬ | ਪੱਤਰ ਵਿਹਾਰ ਕੋਰਸ ਤੇ ਖੋਜ ਕੇਂਦਰ | ੨੦੬ | ੨੮੭੫੦੦ | ੦ |
| ੭ | ਗੁਰਮਤਿ ਪ੍ਰਕਾਸ਼ (ਪੰਜਾਬੀ ਮਾਸਿਕ ਪੱਤਰ) | ੨੩੧ | ੧੫੦੧੮੬੨ | ੨੦੨੦੦ |
| ੮ | ਗੁਰਮਤਿ ਗਿਆਨ ਹਿੰਦੀ | ੨੬੪ | ੩੦੮੧੬੯ | ੧੯੪੦ |
| ੯ | ਧਰਮ ਤੇ ਅੰਮ੍ਰਿਤ ਪ੍ਰਚਾਰ | ੨੮੧ | ੪੬੫੪੬੩ | ੦ |
| ੧੦ | ਕਿਰਾ: ਦੁਕਾਨਾਂ ਤੇ ਫਲੈਟਸ, ਯੂ.ਪੀ. ਸਿੱਖ ਮਿਸ਼ਨ | ੩੧੪ | ੦ | ੩੧੦੧੧ |
| ੧੧ | ਲਿਟਰੇਚਰ ਭੇਟਾ ਰਹਿਤ ਡਾਇਰੀਆਂ, ਕੈਲੰਡਰ, ਸੇਵਾਫਲ ਖਰੜੇ ਆਦਿ (ਛਪਾਈ ਤੇ ਖ੍ਰੀਦ) | ੩੨੩ | ੬੭੦੫੧੧ | ੦ |
| ੧੨ | ਗੁਰਦੁਆਰਾ ਗਜ਼ਟ ਦਾ ਹਿੱਸਾ | ੩੩੪ | ੫੮੨੪੮ | ੦ |
| ੧੩ | ਉੱਚ-ਹਸਤੀਆਂ, ਪੰਥਕ-ਵਿਦਵਾਨਾਂ ਅਤੇ ਵੱਖ-ਵੱਖ ਖੇਤਰਾਂ ਵਿੱਚ ਨਾਮ ਰੌਸ਼ਨ ਕਰਨ ਵਾਲੇ ਸਿੱਖ ਵਿਦਿਆਰਥੀਆਂ ਨੂੰ ਸਨਮਾਨ | ੩੩੫ | ੧੦੦੦੦੦ | ੦ |
| ੧੪ | ਆਡਿਟ ਫੀਸ ਅਤੇ ਇੰਟਰਨਲ ਆਡਿਟ ਫੀਸ | ੩੪੧ | ੮੦੭੪੧੫ | ੦ |
| ੧੫ | ਸਟੇਸ਼ਨਰੀ ਛਪਾਈ | ੩੪੪ | ੨੨੬੬੩੯ | ੦ |
| ੧੬ | ਤਨਖ਼ਾਹ ਸਟਾਫ਼ ਦਫ਼ਤਰ | ੩੫੨ | ੩੮੪੮੪੮੪ | ੦ |
| ੧੭ | ਤਨਖ਼ਾਹ ਸਟਾਫ਼ ਲਿਟਰੇਚਰ ਅਤੇ ਕਮਿਸ਼ਨ ਆਦਿ | ੩੫੯ | ੬੭੭੧੨੨ | ੦ |
| ੧੮ | ਤਨਖ਼ਾਹ ਤੇ ਸਫ਼ਰ ਖ਼ਰਚ ਅਲਾਊਂਸ ਡਰਾਈਵਰਜ਼ | ੩੬੭ | ੭੯੦੪੫੬ | ੦ |
| ੧੯ | ਤਨਖ਼ਾਹ ਧਾਰਮਿਕ ਟੀਚਰ | ੩੭੯ | ੮੭੪੦੦੯ | ੦ |
| ੨੦ | ਡਾਕ ਤੇ ਤਾਰ ਖ਼ਰਚ | ੩੮੪ | ੪੩੮੪ | ੦ |
| ੨੧ | ਫਿਲਮਾਂ ਰਾਹੀਂ ਪ੍ਰਚਾਰ (ਤਨਖ਼ਾਹ ਫਿਲਮ ਉਪਰੇ:, ਮੁਰ: ਤੇ ਸ:ਖ: ਆਦਿ) | ੪੦੦ | ੨੩੯੭੪੨ | ੦ |
| ੨੨ | ਖ਼ਰਚ ਗੱਡੀਆਂ (ਤੇਲ ਤੇ ਮੁਰੰਮਤਾਂ) | ੪੩੦ | ੪੦੨੫੫੧ | ੦ |
| ੨੩ | ਮੁਕੱਦਮੇ | ੪੪੭ | ੨੩੮੬੯੫੭ | ੦ |
| ੨੪ | ਟੈਲੀਫੋਨ | ੪੬੪ | ੬੯੬੩੬ | ੦ |
| ੨੫ | ਐਂਟਰਟੇਨਮੈਂਟ (ਆਉ ਭਗਤ) | ੫੦੩ | ੧੧੫੧੧ | ੦ |
| ੨੬ | ਵਰਦੀਆਂ ਮੁਲਾਜ਼ਮਾਂ | ੫੦੭ | ੬੬੪੬੪ | ੦ |
| ੨੭ | ਸਫ਼ਰ ਖ਼ਰਚ ਮੁਲਾਜ਼ਮਾਂ | ੫੨੧ | ੧੭੭੩੯ | ੦ |

| | | | |
|---|---|---|---|
| ੨੮ ਫੁਟਕਲ ਦਫਤਰ ਤੇ ਰੌਸ਼ਨੀ | ੫੪੨ | ੮੨੩੨੦੩ | ੦ |
| ੨੯ ਬੀਮਾ ਮੈਂਬਰ ਸਾਹਿਬਾਨ ਤੇ ਮੁਲਾਜ਼ਮਾਂ | ੫੫੮ | ੪੦੭੭ | ੦ |
| ੩੦ ਬੀਮਾ ਪੇਸ਼ਗੀ ਮੁਲਾਜ਼ਮਾਂ ਮੈਡੀਕਲੇਮ | ੫੬੯ | ੦ | ੬੯੬੧੮੨ |
| ੩੧ ਗ੍ਰੈਚੂਇਟੀ ਤੇ ਛੁੱਟੀਆਂ ਆਦਿ (ਸ਼੍ਰੋਮਣੀ ਕਮੇਟੀ ਨੂੰ) | ੫੭੭ | ੫੦੦੦੦੦੦ | ੦ |
| ੩੨ ਸ਼ਤਾਬਦੀਆਂ ਸਮਾਰੋਹ | ੫੯੩ | ੫੭੧੯੪੬ | ੧੬੩੨੧੨੦ |
| ੩੩ ਐਡਵਰਟਾਈਜ਼ਮੈਂਟ (ਇਸ਼ਤਿਹਾਰਬਾਜੀ) | ੬੭੧ | ੮੨੨੨੮ | ੦ |
| ੩੪ ਵਿਰਾਸਤੀ ਹੈਰੀਟੇਜ ਕਵਿਜ ਮੁਕਾਬਲੇ | ੬੭੭ | ੪੦੦੦੦੦ | ੦ |
| ੩੫ ਸ਼ਹੀਦ ਸਿੱਖ ਮਿਸ਼ਨਰੀ ਕਾਲਜ ਅੰਮ੍ਰਿਤਸਰ ਅਤੇ ਸੰਤ ਫਤਹਿ ਸਿੰਘ ਸੰਤ ਚੰਨਣ ਸਿੰਘ ਬੁੱਢਾ ਜੋਹੜ | ੬੯੦ | ੭੮੬੮੧੨ | ੩੧੮੧੮ |
| ੩੬ ਗਿਆਨੀ ਸੋਹਣ ਸਿੰਘ ਸੀਤਲ ਢਾਡੀ ਕਾਲਜ਼, ਗੁਰੂ ਕੀ ਵਡਾਲੀ | ੭੦੦ | ੨੧੮੦੦੩ | ੦ |
| ੩੭ ਗੁਰੂ ਕਾਸ਼ੀ ਗੁ: ਇੰਸ: ਤਲਵੰਡੀ ਸਾਬੋ ਕੀ (ਬਠਿੰਡਾ) | ੭੧੩ | ੪੦੫੩੧੧ | ੫੫੭੧੮ |
| ੩੮ ਭਾਈ ਗੁਰਦਾਸ ਵਿਦਿਆਲਾ ਜੁਬਲੀ ਧਰਮਸ਼ਾਲਾ ਫਿਰੋਜ਼ਪੁਰ | ੭੨੬ | ੧੬੯੪੯੪ | ੫੭੮੪ |
| ੩੯ ਗੁਰਮਤਿ ਸੰਗੀਤ ਅਕੈਡਮੀ (ਸ੍ਰੀ ਅਨੰਦਪੁਰ ਸਾਹਿਬ) | ੭੩੬ | ੨੦੧੮੧੮ | ੦ |
| ੪੦ ਸਬ-ਆਫਿਸ (ਸ੍ਰੀ ਅਨੰਦਪੁਰ ਸਾਹਿਬ) | ੭੪੬ | ੧੪੨੨੭ | ੦ |
| ੪੧ ਸਬ-ਆਫਿਸ ਤਲਵੰਡੀ ਸਾਬੋ ਕੀ ਬਠਿੰਡਾ | ੭੫੨ | ੨੦੦ | ੦ |
| ੪੨ ਗੁਰ:ਸੰਗੀਤ ਵਿਦਿਆਲੇ:(ਬਾਦੀਆਂ, ਮੁਕਤਸਰ ਸਾਹਿਬ, ਭੂਰਾ ਕੋਹਨਾ, ਕਾਲਾਮਾਲਾ ਸੰਗਰੂਰ) ਤਨ:, ਸ:ਖ: ਤੇ ਫੁਟ:ਆਦਿ | ੭੬੫ | ੪੯੭੦੫੩ | ੦ |
| ੪੩ ਗੁਰਮਤਿ ਕਾਲਜ (ਸੁਲਤਾਨਪੁਰ ਲੋਧੀ, ਬਾਬਾ ਦੀਪ ਸਿੰਘ ਬਰਨਾਲਾ ਤੇ ਡੇਰਾ ਬਾਬਾ ਨਾਨਕ, ਭਾਈ ਗੁਰਦਾਸ ਵਿਦਿ:ਆਲਮਗੀਰ) ਤਨਖ਼ਾਹਾਂ, ਸਫ਼ਰ ਖ਼ਰਚ ਤੇ ਫੁਟਕਲ ਆਦਿ | ੭੮੯ | ੬੫੮੮੧੯ | ੦ |
| ੪੪ ਬੇਬੇ ਨਾਨਕੀ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅੰਮ੍ਰਿਤਸਰ | ੮੦੫ | ੯੯੬੨੨ | ੦ |
| ੪੫ ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: ਆਫ ਐਡਵਾਂਸ ਸਿੱਖ ਸਟੱਡੀਜ, (ਤਨਖ਼ਾਹਾਂ, ਆਨਰੇਰੀਅਮ ਤੇ ਫੁਟਕਲ ਆਦਿ) | ੮੨੦ | ੬੬੧੧੯੦ | ੯੫੧੨੦ |
| ੪੬ ਮੁਰਮੰਤ ਇਮਾਰਤਾਂ (ਮਿਸ਼: ਕਾਲਜ ਅੰਮ੍ਰਿਤਸਰ, ਗੁਰਮਤਿ ਇੰ: ਤਲਵੰਡੀ ਸਾਬ੍ਹੋ, ਸੁਲਤਾਨਪੁਰ ਲੋਧੀ, ਸ੍ਰੀ ਅਨੰਦਪੁਰ ਸਾਹਿਬ, ਡੇਰਾ ਬਾਬਾ ਨਾਨਕ ਅਤੇ ਬਰਨਾਲਾ | ੮੨੯ | ੨੩੭੭੧੦ | ੦ |
| ੪੭ ਤਨਖ਼ਾਹ ਭਾਈ ਨਗਾਹੀਆ ਜੀ ਪਬ:ਸਕੂਲ ਫਾਰ ਡੈਫ ਆਲਮਗੀਰ ਲੁਧਿਆਣਾ | ੮੩੫ | ੧੦੭੨੪੫ | ੦ |
| ੪੮ ਤਨਖ਼ਾਹ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੫੦ | ੭੦੯੩੯੭੦ | ੧੦੪੮੩ |
| ੪੯ ਸਫ਼ਰ ਖ਼ਰਚ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੬੨ | ੫੪੭੪੮੪ | ੦ |
| ੫੦ ਦੀਵਾਨ ਮੇਲੇ ਤੇ ਕੈਂਪਸ ਪੰਜਾਬ ਪ੍ਰਚਾਰ, ਨਸ਼ਾ ਮੁਕਤੀ ਮੁਹਿੰਮ ਅਤੇ ਗੁਰਮਤਿ ਦਸਤਾਰ ਸਮਾਗਮ | ੮੯੬ | ੪੫੨੪੭੪ | ੦ |
| ੫੧ ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਹਰਿਆਣਾ ਸਿੱਖ ਮਿਸ਼ਨ, | | | |

| | | | | |
|---|---|---|---|---|
| | ਕੁਰੂਕਸ਼ੇਤਰ | ੯੧੯ | ੫੭੧੪੮੨ | ੩੦੯੫ |
| ੫੨ | ਫੁਟਕਲ ਦਫ਼ਤਰ ਹਰਿਆਣਾ ਸਿੱਖ ਮਿਸ਼ਨ | ੯੨੯ | ੧੯੯੯੧੪ | ੦ |
| ੫੩ | ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ ਹਰਿਆਣਾ ਸਿੱਖ ਮਿਸ਼ਨ | ੯੪੧ | ੩੪੧੯੧ | ੦ |
| ੫੪ | ਗੁਰ:ਵਿਦਿਆਲਾ ਸ਼ੇਖੂਪੁਰਾ ਮੰਚੂਰੀ, ਕਰਨਾਲ ਤਨ:, ਵਜੀ:, ਸ:ਖਰਚ ਤੇ ਫੁਟ: | ੯੫੬ | ੧੫੬੧੩੩ | ੦ |
| ੫੫ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ (ਰੌਸ਼ਨੀ, ਬਿੱਲ ਅਤੇ ਫੁਟਕਲ ਆਦਿ) ਹਿਮਾਚਲ ਪ੍ਰਦੇਸ਼ ਸਿੱਖ ਮਿਸ਼ਨ (ਗੁ: ਪਲਾਹ ਸਾਹਿਬ, ਊਨਾ) | ੯੬੬ | ੧੬੫੧੯੪ | ੦ |
| ੫੬ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ (ਰੌਸ਼ਨੀ, ਬਿੱਲ ਅਤੇ ਫੁਟਕਲ ਆਦਿ) ਰਾਜਸਥਾਨ ਸਿੱਖ ਮਿਸ਼ਨ (ਬੁੱਢਾ ਜੌਹੜ) | ੯੭੬ | ੫੪੯੩੬ | ੦ |
| ੫੭ | ਤਨ:ਸਫ਼ਰ ਖ਼ਰਚ ਸਟਾਫ਼ (ਹਾਪੜ) ਯੂ.ਪੀ., ਦਿੱਲੀ ਅਤੇ ਮੱਧ ਪ੍ਰਦੇਸ਼ ਮਿਸ਼ਨ | ੧੦੦੬ | ੧੯੬੫੪੮੨ | ੦ |
| ੫੮ | ਦੀਵਾਨ, ਮੇਲੇ, ਕੈਂਪਸ, ਫਿਲਮਾਂ ਰਾਹੀਂ ਪ੍ਰਚਾਰ ਅਤੇ ਗੁਰਮਤਿ ਦਸਤਾਰ ਸਮਾਗਮ, ਖ਼ਰਚ ਗੱਡੀਆਂ ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੧੫ | ੮੪੮੬੪ | ੦ |
| ੫੯ | ਟੈਕਸਿਸ ਹਾਊਸ ਤੇ ਪਾਣੀ ਅਤੇ ਬਿੱਲ ਬਿਜਲੀ ਮੁਰੰਮਤ ਸਮਾਨ (ਹਾਪੜ) ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੨੮ | ੨੯੮੩੩ | ੨੨੭੫ |
| ੬੦ | ਫੁਟਕਲ ਦਫ਼ਤਰ ਯੂ.ਪੀ., ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੩੫ | ੧੭੫੬੮ | ੦ |
| ੬੧ | ਸ੍ਰੀ ਗੁਰੂ ਰਾਮ ਦਾਸ ਜੀ ਗੁਰਮਤਿ ਵਿਦਿਆਲਾ ਸ਼ਾਹਜਹਾਨਪੁਰ ਯੂ.ਪੀ. | ੧੦੪੬ | ੧੩੫੬੦੩ | ੦ |
| ੬੨ | ਗੁਰਦੁਆਰਾ ਗੁਰੂ ਨਾਨਕ ਦਰਬਾਰ ਯੂ.ਪੀ. | ੧੦੫੫ | ੩੨੩੦੫ | ੦ |
| ੬੩ | ਗੁਰ: ਸਾਹਿਬਾਨ ਨੱਕਾ ਕੂਆਂ, ਸੰਤ ਸਭਾ ਨਗੀਨਾ, ਬ੍ਰਿੰਦਾਬਨ, ਗੜਮੁਕਤੇਸਰ ਯੂ.ਪੀ. | ੧੦੬੫ | ੧੦੮੨੫ | ੦ |
| ੬੪ | ਸੰਗੀਤ ਵਿਦਿਆਲਾ ਬਗੜੀ ਗਜਰੋਲਾ ਯੂ.ਪੀ. | ੧੦੭੪ | ੩੪੧੪ | ੦ |
| ੬੫ | ਗੁ: ਭਗਤ ਕਬੀਰ ਜੀ ਮਗਹਰ ਗੋਰਖਪੁਰ ਯੂ.ਪੀ. | ੧੦੮੩ | ੫੨੯੬੬ | ੦ |
| ੬੬ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਪੂਰਬੀ ਭਾਰਤ ਸਿੱਖ ਮਿਸ਼ਨ (ਕਲਕੱਤਾ) ਅਤੇ ਉੜੀਸਾ ਮਿਸ਼ਨ (ਬਿੱਲ ਫੁਟਕਲ ਆਦਿ) ਅਹਿਮਦਾਬਾਦ, ਗੁਜਰਾਤ | ੧੦੯੮ | ੧੩੦੦੯੨ | ੦ |
| ੬੭ | ਤਨ: ਤੇ ਸਫ਼ਰ ਖ਼ਰਚ ਸਟਾਫ਼ ਛਤੀਸਗੜ੍ਹ ਸਿੱਖ ਮਿਸ਼ਨ ਬਿੱਲ ਫੁਟਕਲ ਆਦਿ | ੧੧੦੯ | ੨੪੯੭੮੦ | ੦ |
| ੬੮ | ਗੁਰੂ ਨਾਨਕ ਦੇਵ ਗੁ:ਵਿਦਿ: ਛਤੀਸਗੜ੍ਹ ਮਿਸ਼ਨ (ਤਨ:ਸ.ਫ਼ਰ ਖ਼ਰਚ ਅਤੇ ਬਿੱਲ ਆਦਿ) | ੧੧੨੩ | ੫੫੫੭੮ | ੦ |
| ੬੯ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੧੩੩ | ੩੯੮੪੪੮ | ੦ |
| ੭੦ | ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ, | | | |

| | | | |
|---|---|---|---|
| ਗੁਰਮਤਿ ਦਸਤਾਰ ਸਮਾਗਮ ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੧੩੭ | ੫੬੯੫ | ੦ |
| ੭੧ ਫੁਟਕਲ ਦਫ਼ਤਰ ਲੰਗਰ (ਆਉ ਭਗਤ) | | | |
| ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੧੪੪ | ੨੬੫੮ | ੦ |
| ੭੨ ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਉਤਰਾਂਚਲ ਸਿੱਖ ਮਿਸ਼ਨ, | | | |
| ਫੁਟਕਲ ਆਦਿ (ਕਾਸ਼ੀਪੁਰ) | ੧੧੫੨ | ੨੮੭੨੪੬ | ੦ |
| ੭੩ ਤਨਖ਼ਾਹ, ਸਫ਼ਰ ਖ਼ਰਚ ਆਦਿ ਸਿੱਖ ਮਿਸ਼ਨ ਨੇਪਾਲ | ੧੧੬੫ | ੨੧੭੦੦ | ੦ |
| ੭੪ ਸਹਾਇਤਾ ਭੇਟਾ ਰਹਿਤ ਪਾਵਨ ਸਰੂਪ | ੧੧੬੯ | ੩੫੭੦੦ | ੦ |
| ੭੫ ਸਹਾਇਤਾ ਲਾਇਬ੍ਰੇਰੀਆਂ ਲਿਟਰੇਚਰ ਆਦਿ | ੧੧੭੬ | ੧੫੫੭੩੨ | ੦ |
| ੭੬ ਸਹਾਇਤਾ ਗੁਰਦੁਆਰਾ ਸਾਹਿਬਾਨ | ੧੧੮੮ | ੧੧੩੭੯੫੮ | ੦ |
| ੭੭ ਸਹਾਇਤਾ ਭੇਟਾ ਰਹਿਤ ਕੀਰਤਨੀ ਸਾਜ | ੧੨੪੭ | ੧੦੨੦੫੦ | ੦ |
| ੭੮ ਸਹਾਇਤਾ ਪੰਜਾਬ ਤੋਂ ਬਾਹਰਲੇ ਗੁਰਦੁਆਰਾ ਸਾਹਿਬਾਨ | ੧੨੫੯ | ੫੦੦੦੦੦ | ੦ |
| ੭੯ ਸਹਾਇਤਾ ਧਾਰਮਿਕ ਵਿਦਿਆ ਸਕੂਲਾਂ/ਕਾਲਜਾਂ, | | | |
| ਯੂਨੀਵਰਸਿਟੀ | ੧੨੭੩ | ੧੦੦੫੦੦ | ੦ |
| ੮੦ ਸਹਾਇਤਾ ਧਰਮ ਪ੍ਰਚਾਰ ਵਿਦਿਆਰਥੀ ਖ਼ੇਤਰ ਅਤੇ | | | |
| ਸਿੱਖ ਸ਼ਸਤਰ ਵਿਦਿਆ (ਗਤਕਾ) | ੧੨੯੬ | ੭੦੭੬੫ | ੦ |
| ੮੧ ਸਹਾਇਤਾ ਪੀੜ੍ਹਤ ਪਰਿਵਾਰ | ੧੩੪੮ | ੭੩੭੫੦੦ | ੦ |
| ੮੨ ਸਹਾਇਤਾ ਧਾਰਮਿਕ, ਪੰਥਕ ਤੇ ਸਮਾਜ ਸੇਵੀ ਸੰਸਥਾਵਾਂ, | | | |
| ਪਿੰਡਾਂ ਦੇ ਗ੍ਰੰਥੀ ਸਿੰਘਾਂ ਰਾਹੀਂ ਪ੍ਰਚਾਰ, | | | |
| ਪੰਥਕ ਵਿਦਿਵਾਨਾਂ ਨੂੰ ਸਨਮਾਨਤ | ੧੩੯੯ | ੮੧੦੦੦ | ੦ |
| ੮੩ ਸਹਾਇਤਾ ਬੀਬੀ ਭਾਨੀ ਕੰਨਿਆ ਨੇਤਰਹੀਣ ਵਿਦਿ: | | | |
| ਸੰਨ ਸਾਹਿਬ ਛੇਹਰਟਾ ਰੋਡ ਸ੍ਰੀ ਅੰਮ੍ਰਿਤਸਰ | ੧੪੬੦ | ੫੦੦੦੦ | ੦ |
| ੮੪ ਸਟਾਕ ਲਿਟਰੇਚਰ, ਡਾਇਰੀ, ਕੈਲੰਡਰ ਆਦਿ (ਛਪਾਈ) | | | |
| ਪੂੰਜੀਗਤ ਖ਼ਰਚੇ | ੧੫੧੨ | ੧੩੫੨੨੭ | ੨੬੦੭੭੨ |
| ੮੫ ਸਟਾਕ ਕਕਾਰ ਅੰਮ੍ਰਿਤ ਸੰਚਾਰ | ੧੫੩੪ | ੧੯੬੫੫੦ | ੧੮੮੧੫ |
| ੮੬ ਸਮਾਨ ਦਫ਼ਤਰ ਧਰਮ ਪ੍ਰਚਾਰ | ੧੫੬੨ | ੧੩੮੦ | ੦ |
| ੮੭ ਸਮਾਨ ਦਫ਼ਤਰ ਸਿੱਖ ਮਿਸ਼ਨ ਛੱਤੀਸਗੜ੍ਹ | ੧੫੮੩ | ੧੫੭੦੦ | ੦ |
| ੮੮ ਸਮਾਨ ਜਥੇ: ਗੁਰਚਰਨ ਸਿੰਘ ਟੌਹੜਾ ਇੰਸੀ: | | | |
| ਬਹਾਦਰਗੜ੍ਹ ਪਟਿਆਲਾ | ੧੬੦੫ | ੨੨੨੮ | ੦ |
| ੮੯ ਕਿਤਾਬਾਂ ਜਥੇ:ਗੁਰਚਰਨ ਸਿੰਘ ਟੌਹੜਾ ਇੰਸਟੀ: | | | |
| ਬਹਾਦਰਗੜ੍ਹ, ਪਟਿਆਲਾ | ੧੬੪੭ | ੬੩੭੦ | ੦ |
| ੯੦ ਇਮਾਰਤ ਦਫਤਰ ਧਰਮ ਪ੍ਰਚਾਰ ਕਮੇਟੀ | ੧੬੮੦ | ੨੦੦੧੬੮ | ੦ |
| ੯੧ ਇਮਾਰਤ ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: | | | |
| ਬਹਾਦਰਗੜ੍ਹ ਪਟਿਆਲਾ (ਸਰੀਆ) | ੧੭੦੫ | ੦ | ੧੪੬੩੮੩੬ |
| ੯੨ ਇਮਾਰਤ ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: | | | |
| ਬਹਾਦਰਗੜ੍ਹ ਪਟਿਆਲਾ (ਸੀਮਿੰਟ) | ੧੭੦੮ | ੪੩੫੪੨੦ | ੧੦੭੬੭੫੫ |

| | | | |
|---|---|---|---|
| ੯੩ ਇਮਾਰਤ ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: ਬਹਾਦਰਗੜ੍ਹ ਪਟਿਆਲਾ (ਠੇਕੇਦਾਰਾਂ) | ੧੭੦੯ | ੧੦੦੫੨੯੧੭ | ੦ |
| ੯੪ ਇਮਾਰਤ ਬਾਬਾ ਬੰਦਾ ਸਿੰਘ ਜੀ ਬਹਾਦਰ ਕਿਲ੍ਹਾ ਲੋਹਗੜ੍ਹ ਹਰਿ: | ੧੭੧੩ | ੩੮੬੯੨੫ | ੦ |
| ੯੫ ਆਮਦਨ ਕਰ | ੧੭੭੨ | ੨੧੫੦੭੦ | ੪੦੮੨੦੦ |
| ੯੬ ਟੀ.ਡੀ.ਐਸ. (ਅਦਾਇਗੀ ਯੋਗ) | ੧੭੯੧ | ੫੧੭੧੬ | ੭੭੨੩੭ |
| ੯੭ ਐਸ.ਜੀ.ਐਸ.ਟੀ | ੧੯੨੬ | ੦ | ੭੫੨੫੫ |
| ੯੮ ਸੀ.ਜੀ.ਐਸ.ਟੀ | ੧੯੩੬ | ੦ | ੭੫੨੫੫ |
| ੯੯ ਪ੍ਰੋਫੈਸ਼ਨਲ ਟੈਕਸ ਪੰਜਾਬ ਸਰਕਾਰ | ੧੯੫੭ | ੧੨੨੬੦੦ | ੧੭੮੮੦੦ |
| ੧੦੦ ਅਣਦਿੱਤੀ ਤਨਖ਼ਾਹ | ੨੦੦੮ | ੪੮੩੩੫ | ੫੩੪੨੧ |
| ੧੦੧ ਅਣਦਿੱਤੇ ਬਿਲਜ਼ ਸ਼੍ਰੋਮਣੀ ਕਮੇਟੀ (ਗੁਰਬਾਣੀ ਤੇ ਗੁਰਮਤਿ ਲਿਟ: ਫੰਡ) | ੨੦੩੪ | ੦ | ੧੧੩੨੭੯ |
| ੧੦੨ ਅਮਾਨਤ ਜਨਰਲ | ੨੦੪੫ | ੪੬੩੪੪ | ੨੨੦੯੦ |
| ੧੦੩ ਪੇਸ਼ਗੀ ਜਨਰਲ | ੨੦੮੮ | ੨੯੧੬੨੦੦ | ੫੬੧੫੭੯੦ |
| ੧੦੪ ਜਮਾਨਤ ਵਿਦਿਆਰਥੀਆਂ | ੨੨੮੭ | ੭੫੦੦੦ | ੩੫੪੬੦੦ |
| ੧੦੫ ਜਮਾਨਤਾਂ ਜਨਰਲ ਤੇ ਠੇਕੇਦਾਰਾਂ | ੨੨੯੬ | ੦ | ੫੦੨੬੪੬ |
| ੧੦੬ ਅਮਾਨਤ ਕਿਰਾਇਆ ਤੇ ਬਿਜਲੀ ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ | ੨੩੨੦ | ੧੩੨੪੩੨ | ੧੨੬੪੩੨ |
| ੧੦੭ ਅਮਾਨਤ ਕਿਰਾਇਆ ਸ੍ਰੀ ਫਤਹਿਗੜ੍ਹ ਸਾਹਿਬ | ੨੩੩੧ | ੦ | ੮੦੦੦ |
| ੧੦੮ ਅਮਾਨਤ ਕਿਰਾਇਆ ਤਲਵੰਡੀ ਸਾਬੋ, ਬਠਿੰਡਾ | ੨੩੩੮ | ੦ | ੨੧੯੯੧ |
| ੧੦੯ ਅਮਾਨਤ ਸ਼੍ਰੋਮਣੀ ਕਮੇਟੀ | ੨੩੫੨ | ੨੩੭੫੦ | ੨੩੪੫੦ |
| ੧੧੦ ਲੈਣ ਦੇਣ ਸ਼੍ਰੋਮਣੀ ਕਮੇਟੀ | ੨੩੫੯ | ੨੧੧੫੧੧੧ | ੦ |
| ੧੧੧ ਅਮਾਨਤ ਕਿਰਾਇਆ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ | ੨੩੬੫ | ੦ | ੧੨੯੮ |
| ੧੧੨ ਪ੍ਰੋ: ਫੰਡ ਸਟਾਫ਼ | ੨੩੯੫ | ੩੫੪੫੧੯੬ | ੩੫੦੧੮੫੦ |
| ੧੧੩ ਕਰਜਾ ਪ੍ਰੋ: ਫੰਡ | ੨੪੩੩ | ੭੦੭੦੦ | ੬੯੪੫੦ |
| ੧੧੪ ਜਮਾਨਤਾਂ ਮੁਲਾਜ਼ਮਾਂ | ੨੪੧੦ | ੯੪੭੪੪ | ੭੫੦੦ |
| ੧੧੫ ਸਕਿਉਰਟੀ ਜਨਰਲ (ਟੈਲੀਫੋਨ, ਗੈਸ, ਬਿਜਲੀ ਆਦਿ) | ੨੪੨੫ | ੧੩੦੨੫ | ੦ |
| ੧੧੬ ਸੇਫ਼ ਖਾਤਾ | ੨੫੦੧ | ੦ | ੧੦੦੦੦੦੦ |
| ੧੧੭ S.B a/c no.੬੫੦੩੮੬੦੦੪੯੦ SBI, ਬਾਗ ਜਲਿਆਂਵਾਲਾ, ਅੰਮ੍ਰਿਤਸਰ | ੨੫੪੦ | ੨੪੭੦੬੫੧੩ | ੧੬੨੫੮੬੭੧ |
| ੧੧੮ S.B a/c no.੭੪੭੯੦੦੦/੦੦੦੦੮੭੩੨ PNB, ਸਰਾਂਏ, ਅੰਮ੍ਰਿਤਸਰ | ੨੬੨੧ | ੮੧੧੯੪੫੮ | ੫੧੪੫੭੧੧ |
| ੧੧੯ S.B a/c no.੧੩੧੩੧੦੦੦੦੧੭੬੬੬ HDFC, ਗੋਲਡਨ ਟੈਂਪਲ, ਅੰਮ੍ਰਿਤਸਰ | ੨੬੭੦ | ੩੦੮੯੭੦੧੩ | ੧੮੩੫੭੫੮੪ |

| | | | |
|---|---|---|---|
| ੧੨੦ S.B a/c no.੨੪੮੦ PSB, ਸਰਾਂਏ ਅੰਮ੍ਰਿਤਸਰ | ੨੭੩੪ | ੭੯੯੫੬੨੩੭ | ੭੪੦੬੧੫੭੨ |
| ੧੨੧ F.d a/c ਸਰਾਂਏ ਅੰਮ੍ਰਿਤਸਰ | ੨੭੯੮ | ੭੦੦੦੦੩੦੦ | ੦ |
| ੧੨੨ S.B a/c no.੨੯੪੯੫ Canara Bank, ਧਰਮ ਸਿੰਘ ਮਾਰਕੀਟ, ਅੰਮ੍ਰਿਤਸਰ | ੨੮੫੯ | ੬੦੦੦੦੦੦੦ | ੫੯੯੯੯੭੦੦ |
| ੧੨੩ F.D a/c Canara Bank, ਧਰਮ ਸਿੰਘ ਮਾਰਕੀਟ, ਅੰਮ੍ਰਿਤਸਰ | ੨੮੬੧ | ੫੯੯੯੯੭੦੦ | ੦ |
| ੧੨੪ S.B a/c no.੯੧੧੦੧੦੦੩੦੩੭੪੬੭੨ Axis Bank, ਕੋਰਟ ਰੋਡ, ਅੰਮ੍ਰਿਤਸਰ | ੨੮੯੬ | ੧ | ੦ |
| ੧੨੫ S.B a/c ੦੦੫੬੦੬੦੪੦੧੦੦੦੧੨੬੨੬ ਜੰਮੂ ਐਂਡ ਕਸ਼ਮੀਰ ਬੈਂਕ ਸਾਸ਼ਤਰੀ ਮਾਰਕੀਟ ਅੰਮ੍ਰਿਤਸਰ। | ੨੯੧੪ | ੧੩੮੭੯੪੭੦੦ | ੧੪੦੦੦੦੦੦੦ |
| ੧੨੬ F.D a/c ਜੰਮੂ ਐਂਡ ਕਸ਼ਮੀਰ ਬੈਂਕ ਸਾਸ਼ਤਰੀ ਮਾਰਕੀਟ ਅੰਮ੍ਰਿਤਸਰ | ੨੯੨੧ | ੦ | ੧੩੦੦੦੦੦੦੦ |
| ੧੨੭ F.D a/c ਜਮਾਨਤਾਂ ਮੁਲਾਜਮਾਂ | ੨੯੩੯ | ੧੫੦੦੦ | ੦ |
| | **ਜੋੜ :-** | **੫੩੪੪੫੯੧੯੪** | **੫੩੪੧੯੨੭੫੫** |
| | **ਹੱਥ ਦੀ ਬਾਕੀ :-** | **੩੬੪੯੩੯** | **੬੩੧੩੭੮** |
| | **ਕੁੱਲ ਜੋੜ :-** | **੫੩੪੮੨੪੧੩੩** | **੫੩੪੮੨੪੧੩੩** |

**ਸਹੀ/-**
**ਚੀਫ਼ ਅਕਾਊਂਟੈਂਟ,**

**ਸਹੀ/-**
**ਮੀਤ ਸਕੱਤਰ,**

**ਧਰਮ ਪ੍ਰਚਾਰ ਕਮੇਟੀ (ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ), ਸ੍ਰੀ ਅੰਮ੍ਰਿਤਸਰ।**



ੴ ਵਾਹਿਗੁਰੂ ਜੀ ਕੀ ਫਤਹ॥



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ **ਅੰਤ੍ਰਿੰਗ** ਕਮੇਟੀ ਦੀ ਇਕੱਤਰਤਾ ਮਿਤੀ 09-02-2021 (27 ਮਾਘ ਸੰਮਤ ਨਾਨਕਸ਼ਾਹੀ 552) ਦੇ ਮਤਾ ਨੰਬਰ 220 ਦੀ ਨਕਲ:-

ਪ੍ਰਧਾਨ ਸਾਹਿਬ ਦੀ ਆਗਿਆ ਅਤੇ ਇਕੱਤਰਤਾ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਦੀ ਸੰਮਤੀ ਨਾਲ ਪੇਸ਼ ਹੋਣ ਤੇ ਪ੍ਰਵਾਨ ਹੋਇਆ ਕਿ ਅੱਜ ਦੀ ਅੰਤ੍ਰਿੰਗ ਕਮੇਟੀ ਦੀ ਇਹ ਇਕੱਤਰਤਾ ਦੇਸ ਭਰ ਦੇ ਕਿਸਾਨਾਂ ਵੱਲੋਂ ਆਪਣੀਆਂ ਜ਼ਮੀਨਾਂ ਬਚਾਉਣ ਲਈ ਕੇਂਦਰ ਸਰਕਾਰ ਵੱਲੋਂ ਪਾਸ ਕੀਤੇ ਗਏ ਤਿੰਨ ਕਾਲੇ ਕਾਨੂੰਨਾ ਦਾ ਵਿਰੋਧ ਕਰਨ ਲਈ 26 ਜਨਵਰੀ 2021 ਨੂੰ ਦਿੱਲੀ ਵਿਖੇ ਕੱਢੀ ਗਈ ਟਰੈਕਟਰ ਪਰੇਡ ਦੌਰਾਨ ਦਿੱਲੀ ਪੁਲਿਸ ਵੱਲੋਂ ਕਿਸਾਨਾਂ ਉੱਪਰ ਵੱਖ-ਵੱਖ ਧਰਾਵਾਂ ਅਧੀਨ ਦਰਜ਼ ਕੀਤੇ ਗਏ ਪਰਚਿਆਂ ਦੀ ਪੁਰਜ਼ੋਰ ਨਿੰਦਾ ਕਰਦਿਆਂ, ਅੱਜ ਦੀ ਇਹ ਇਕੱਤਰਤਾ ਕੇਂਦਰ ਸਰਕਾਰ ਪਾਸੋਂ ਮੰਗ ਕਰਦੀ ਹੈ ਕਿ ਕਿਸਾਨਾਂ ਵਿਰੁੱਧ ਦਰਜ਼ ਕੀਤੇ ਗਏ ਪਰਚੇ ਰੱਦ ਕਰਕੇ ਕਿਸਾਨਾਂ ਨੂੰ ਰਿਹਾਅ ਕੀਤਾ ਜਾਵੇ।

---

ਦਫਤਰ:-**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ,**

ਤੇਜਾ ਸਿੰਘ ਸਮੁੰਦਰੀ ਹਾਲ, ਸ੍ਰੀ ਅੰਮ੍ਰਿਤਸਰ।

ਨੰਬਰ 2428

ਮਿਤੀ 15-2-2021

ਉਤਾਰਾ:
1. ਸਕੱਤਰ ਸਾਹਿਬ ( ), ਸ਼੍ਰੋਮਣੀ ਗੁ:ਪ੍ਰ:ਕਮੇਟੀ।
2. ਓ.ਐਸ.ਡੀ. ਜੀ (ਪ੍ਰਧਾਨ ਸਾਹਿਬ), ਸ਼੍ਰੋਮਣੀ ਗੁ:ਪ੍ਰ:ਕਮੇਟੀ।
3. ਸੰਪਾਦਕ ਜੀ (ਗੁਰਦੁਆਰਾ ਗਜ਼ਟ), ਸ਼੍ਰੋਮਣੀ ਗੁ:ਪ੍ਰ:ਕਮੇਟੀ।
4. ਇੰਚਾਰਜ ਜੀ (ਰੀਕਾਰਡ ਬ੍ਰਾਂਚ), ਸ਼੍ਰੋਮਣੀ ਗੁ:ਪ੍ਰ:ਕਮੇਟੀ।

-ਖਾਸ ਧਿਆਨ ਤੇ ਲੋੜੀਂਦੀ ਕਾਰਵਾਈ ਹਿੱਤ ਭੇਜਿਆ ਜਾਂਦਾ ਹੈ।

(ਹਰਜਿੰਦਰ ਸਿੰਘ 'ਐਡਵੋਕੇਟ')
ਆਨਰੇਰੀ ਮੁੱਖ ਸਕੱਤਰ,
ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ
ਸ੍ਰੀ ਅੰਮ੍ਰਿਤਸਰ ਸਾਹਿਬ।

# DAYS COMMEMORATING HISTORICAL EVENTS

## (16th March to 15th April)

| | | | |
|---|---|---|---|
| 19 March | | Bhai Sohan Chand (brother of Bhai Mani Singh) got martyrdom in Battle of Nadaun. | (19-3-1690) |
| 21 March | | Akali Dal passed a resolution of 'Sikh State'. | (21-3-1946) |
| 22 March | | Third Shaheedi Jatha left Sri Akal Takht Sahib for Jaito. | (22-3-1924) |
| 23 March | | S. Bhagat Singh hanged to death in Lahore Jail. | (23-3-1931) |
| 24 March | | Indian Government's interference in Gurdwara Sahibs was condemned in Akali Conference held at Sri Anandpur Sahib. | (24-3-1959) |
| 25 March | (a) | Jathedar Mohan Singh Tur became the acting president of Shiromani Akali Dal. | (25-3-1972) |
| | (b) | SGPC passed a resolution of 'Sikhs are a nation'. | (25-3-1981) |
| 27 March | | Fourth Shaheedi Jatha left Sri Akal Takht Sahib for Jaito. | (27-3-1924) |
| 29 March | (a) | Jyoti Jot (immersed with divine light) day of Sri Guru Angad Dev ji. | (29-3-1552) |
| | (b) | Akali Dal renamed as Shiromani Akali Dal. | (29-3-1922) |
| 30 March | | Foundation of Sikh fort Ram Rouni (Amritsar) laid by the Sikhs. | (30-3-1747) |
| 31 March | (a) | Parkash Purb (Birthday) of Sri Guru Angad Dev ji. | (31-3-1504) |
| | (b) | Chief Khalsa Diwan submitted a memorandum to the Viceroy demanding for representative positions for the Sikhs in different councils and services. | (31-3-1911) |
| 2 April | | Bhai Prithipal Singh died in Guru Ramdas Hospital. He was brutly beaten by the police during Guru Ka Bagh Morcha (agitation). | (2-4-1924) |
| 4 April | (a) | Sikhs visited Sri Nankana Sahib with black turbans and started enrollment for Akali Dal. | (4-4-1921) |
| | (b) | 24 Sikhs killed by police during peacful 'Rasta Roko' agitation. | (4-4-1983) |

| | | |
|---|---|---|
| 5 April | | Sikhs decided to commemorate 21st february as martyrdom day of the martyrs of Sri Nankana Sahib. (5-4-1921) |
| 6 April | | Punjab Government banned 'Punjabi Suba' slogan in Amritsar district. (6-4-1955) |
| 12 April | (a) | Fifth Shaheedi Jatha left Sri Akal Takht Sahib for Jaito. (12-4-1924) |
| | (b) | In a meeting of Nehru and Master Tara Singh a pact was signed that Indian Government will not interfere in religious affairs of Sikh. (12-4-1959) |
| 13 April | (a) | Sri Guru Arjan Dev ji started digging of Sarover at Tarn Taran. (13-4-1590) |
| | (b) | English government killed hundrends of innocents at Jallianwala Bagh, Amritsar. (13-4-1919) |
| | (c) | Punjabi language became an official language at the secretariat level in Punjab. (13-4-1968) |
| | (d) | Sant Harchand Singh Longowal became the acting president of Shiromani Akali Dal. (13-4-1976) |
| 14 April | (a) | Civil disobedience movement launched in Punjab. (14-4-1930) |
| | (b) | Government banned visitor meeting to the Sikh prisoners of Jodhpur (Rajasthan). (14-4-1986) |



## READERS PAY ATTENTION

Gurdwara Gazette is a religious magazine so all the readers are requested to keep this magazine with utmost respect. Instead of throwing it away after reading, please give it to another reader or deposit it in a nearby library. But please do not disrespect this religious magazine by putting it in the trash. -*Editor*

# SIKHS AND SIKHISM

***-Sirdar Kapur Singh***

(Under the auspices of All Canada Sikh Federation, a speech delivered by Bhai Sahib Sirdar Kapur Singh, M.A. (Cantab,) ex-M.P. ex-I.C.S., National Professor of Sikhism, in the Thompson School Auditorium at Vancouver, B.C., on the evening of 7th October, 1974.)

**Ladies and Gentlemen :**

Since this audience largely consists of Punjabis and men of Indian origin residing in Canada, I would have preferred to speak here either in Punjabi language or in a simple, homely style, so as to communicate to you what my basic ideas are on the subject of Sikhs and Sikhism. But as it is, I have been charged with the task of giving a talk on this subject which has some kind of academic level so that the all Canada Sikh Federation can later on use it as a semipermanent record for the purpose of communicating it to the Non Sikh Canadians and other English-speaking people. Therefore, I humbly request you to bear with me and to be indulgent if sometimes, I seem to be speaking somewhat tiresomely.

Sikhs are a religious community and a political nation simultaneously, and thus they are a unique society of the world. The Sikhs are distinguishable from the Hindu society, which is essentially a territorial culture-group. In the ancient Sanskrit texts, Vishnu-purana, in particular, it is laid down that Hindus are those born in the geographical area called, Bharat and this geographical area is delineated as extending from the Himalayas to Kanya Kumari, Cape Comrin of Europeans, and from the river Indus to the seas that girdle the soil of India, that is, the Arabian Sea and the Indian Sea. Essentially, Hinduism is non-exportable and locatable and its modern conversion and oecumenical activities are unsanctional autonomous area will be carved out in which the Sikhs shall be effective and conclusive at the decision making levels.

Then the British left India, and the Sikhs stuck to their stand unshakable, regarding sacred their understanding with the Hindu leaders, but after August 1947 nothing was done to put these promises into effect, and they seemed to have been forgotten, and slowly and slowly attempts were made to win over and corrupt the

